ਭਾਦੋਂ (ਨਾਨਕਸ਼ਾਹੀ ਸੰਮਤ ੫੫੨)
ਅਗਸਤ 2020

2/- ਰੁਪਏ
Vol. 92, Issue 8, August 2020

ਮਾਸਿਕ

# ਗੁਰਦੁਆਰਾ ਗਜ਼ਟ



ਗੁਰਦੁਆਰਾ
ਸ੍ਰੀ ਰਾਮਸਰ ਸਾਹਿਬ,
ਸ੍ਰੀ ਅੰਮ੍ਰਿਤਸਰ ਸਾਹਿਬ।




ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਦਾਲ ਭੇਟ ਕਰਨ ਪੁੱਜੇ ਜਥੇਦਾਰ ਹੀਰਾ ਸਿੰਘ ਗਾਬੜੀਆ ਅਤੇ ਲੁਧਿਆਣਾ ਦੀ ਸੰਗਤ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ। ਨਾਲ ਹਨ ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ। (12 ਜੁਲਾਈ)

 ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

| | | |
|---|---|---|
| ਭਾਦੋਂ | : | ਨਾਨਕਸ਼ਾਹੀ ਸੰਮਤ ੫੫੨ |
| ਅੰਕ 8 | : | ਜਿਲਦ 92 |
| ਅਗਸਤ | : | 2020 |

| | | |
|---|---|---|
| ਸੰਪਾਦਕ | : | ਮਨਜੀਤ ਸਿੰਘ |
| ਐਸੋਸੀਏਟ ਸੰਪਾਦਕ | : | ਹਰਭਜਨ ਸਿੰਘ ਵਕਤਾ |

| | | |
|---|---|---|
| ਡਿਜ਼ਾਈਨ | : | ਮਨਪ੍ਰੀਤ ਸਿੰਘ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਸਹਾਇਤਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

*Website : www.sgpc.net*
*E-mail : gurdwaragazette@gmail.com*
*info@sgpc.net*
*Phone : 0183-255 3956-60, Ext. 254*





## ਜ਼ਰੂਰੀ ਬੇਨਤੀ

ਸੰਗਤਾਂ ਦੀ ਸਹੂਲਤ ਨੂੰ ਮੁੱਖ ਰੱਖਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਬਿਰਧ ਸਰੂਪਾਂ ਦੀ ਸਾਂਭ-ਸੰਭਾਲ 'ਸ੍ਰੀ ਗੁਰੂ ਗ੍ਰੰਥ ਸਾਹਿਬ ਭਵਨ', ਗੁਰਦੁਆਰਾ ਸ੍ਰੀ ਰਾਮਸਰ ਸਾਹਿਬ (ਨਜ਼ਦੀਕ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ 'ਸ਼ਹੀਦ') ਵਿਖੇ ਕਰਨ ਦਾ ਫ਼ੈਸਲਾ ਕੀਤਾ ਹੈ। ਪਾਵਨ ਬਿਰਧ ਸਰੂਪ ਲੈ ਕੇ ਆਈਆਂ ਸੰਗਤਾਂ ਇੱਥੋਂ ਹੀ ਪਾਵਨ ਸਰੂਪ ਵੀ ਪ੍ਰਾਪਤ ਕਰ ਸਕਦੀਆਂ ਹਨ। ਸੋ ਸਮੂਹ ਸੰਗਤਾਂ ਦੀ ਸੇਵਾ ਵਿਚ ਬਿਨੈ ਹੈ ਕਿ ਉਹ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਬਿਰਧ ਸਰੂਪ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਵਿਖੇ ਲਿਆਉਣ ਦੀ ਕ੍ਰਿਪਾਲਤਾ ਕਰਨ।

ਗੁਰੂ-ਪੰਥ ਦਾ ਦਾਸ,
ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।

---


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

***ਪ੍ਰਤੀ ਕਾਪੀ 2/-ਰੁਪਏ***


# ਤਤਕਰਾ



## English Section

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਭਾਦੋਂ

* ਕਿਵਾੜ ਖੁੱਲ੍ਹਣ ਦਾ ਸਮਾਂ — ੨-੩੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ — ੨-੩੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ — ੩-੩੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ — ੪-੩੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ — ੫-੦੦ ਵਜੇ ਸਵੇਰੇ
* ਪਹਿਲੀ ਅਰਦਾਸ — ੫-੩੦ ਵਜੇ ਸਵੇਰੇ
* ਸ੍ਰੀ ਆਸਾ ਜੀ ਦੀ ਵਾਰ ਦੀ ਸਮਾਪਤੀ — ੬-੩੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ — ੬-੪੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ — ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ — ੧੦-੧੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ — ੧੦-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ :*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# ੧੬ ਅਗਸਤ ਤੋਂ ੧੫ ਸਤੰਬਰ ਤਕ ਦੇ ਇਤਿਹਾਸਕ ਦਿਹਾੜੇ

੨੦ ਅਗਸਤ ਸੰਤ ਹਰਚੰਦ ਸਿੰਘ ਲੌਂਗੋਵਾਲ ਨੂੰ ਕਸਬਾ ਸ਼ੇਰਪੁਰ, ਜ਼ਿਲ੍ਹਾ ਸੰਗਰੂਰ ਵਿਖੇ ਸ਼ਹੀਦ ਕਰ ਦਿੱਤਾ ਗਿਆ। (੨੦-੮-੧੯੮੫)

੨੭ ਅਗਸਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਡਸਕਾ, ਜ਼ਿਲ੍ਹਾ ਸਿਆਲਕੋਟ ਵਿਖੇ ਸਥਿਤ ਗੁਰਦੁਆਰਾ ਸਾਹਿਬ ਨੂੰ ਆਜ਼ਾਦ ਕਰਵਾਉਣ ਲਈ ਮੋਰਚਾ ਲਾਇਆ। (੨੭-੮-੧੯੩੧)

੨੮ ਅਗਸਤ ਸ਼੍ਰੋਮਣੀ ਅਕਾਲੀ ਦਲ ਨੇ ਅਨੰਦਪੁਰ ਸਾਹਿਬ ਵਿਖੇ ਆਤਮ-ਨਿਰਣੈ ਦਾ ਮਤਾ ਪਾਸ ਕੀਤਾ, ਜਿਸ ਨੂੰ ਅਨੰਦਪੁਰ ਸਾਹਿਬ ਦਾ ਮਤਾ ਵੀ ਕਿਹਾ ਜਾਂਦਾ ਹੈ। (੨੮-੮-੧੯੭੩)

੧ ਸਤੰਬਰ (ੳ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਗੰਗਸਰ ਜੈਤੋ ਵਿਖੇ ਅਖੰਡ ਪਾਠ ਸਾਹਿਬ ਕਰਨ ਵਾਸਤੇ, ਪਹਿਲੇ ੨੫ ਸਿੰਘਾਂ ਦੇ ਖਾਸ ਜਥੇ ਦੀ ਰਵਾਨਗੀ। (੧-੯-੧੯੨੩)

(ਅ) ਲੋਹਗੜ੍ਹ ਦੀ ਲੜਾਈ ਵਿਚ ਭਾਈ ਬਚਿੱਤਰ ਸਿੰਘ ਨੇ ਸ਼ਰਾਬੀ ਹਾਥੀ ਨੂੰ ਮੋੜਿਆ। ਭਾਈ ਉਦੈ ਸਿੰਘ ਨੇ ਪਹਾੜੀ ਰਾਜੇ ਕੇਸਰੀ ਚੰਦ ਦਾ ਸਿਰ ਲਾਹ ਕੇ ਗੁਰੂ ਸਾਹਿਬ ਕੋਲ ਪੇਸ਼ ਕੀਤਾ। (੧-੯-੧੭੦੦)

੨ ਸਤੰਬਰ 'ਅਪਰੇਸ਼ਨ ਨੀਲਾ ਤਾਰਾ' ਸਾਕੇ ਤੋਂ ਬਾਅਦ ਸਿੰਘ ਸਾਹਿਬਾਨ ਦੇ ਸੱਦੇ 'ਤੇ ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਸਰਬ ਸੰਸਾਰ ਸਿੱਖ ਸੰਮੇਲਨ ਹੋਇਆ। ਰਾਸ਼ਟਰਪਤੀ ਗਿਆਨੀ ਜੈਲ ਸਿੰਘ, ਕੇਂਦਰੀ ਮੰਤਰੀ ਬੂਟਾ ਸਿੰਘ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਤਨਖਾਹੀਆ ਕਰਾਰ ਦਿੱਤਾ ਗਿਆ। (੨-੯-੧੯੮੪)

੬ ਸਤੰਬਰ (ੳ) ਸਿੰਘ ਸਭਾ ਲਹਿਰ ਦੇ ਮੋਢੀ ਤੇ ਪ੍ਰਸਿੱਧ ਵਿਦਵਾਨ ਗਿਆਨੀ ਦਿੱਤ ਸਿੰਘ ਜੀ ਅਕਾਲ ਚਲਾਣਾ ਕਰ ਗਏ। ਇਨ੍ਹਾਂ ਨੇ ਦੋ ਦਰਜਨ ਤੋਂ ਵੱਧ ਕਿਤਾਬਾਂ ਲਿਖੀਆਂ। (੬-੯-੧੯੦੧)

(ਅ) ਗੁਰਦੁਆਰਾ ਸਾਹਿਬ 'ਤੇਜਾ ਕਲਾਂ' (ਗੁਰਦਾਸਪੁਰ) ਪੰਥਕ ਪ੍ਰਬੰਧ ਹੇਠ ਆਇਆ। (੬-੯-੧੯੨੨)

੧੦ ਸਤੰਬਰ ਨਾਮਵਰ ਇਤਿਹਾਸਕਾਰ ਸ. ਕਰਮ ਸਿੰਘ ਹਿਸਟੋਰੀਅਨ ਅਕਾਲ ਚਲਾਣਾ ਕਰ ਗਏ। (੧੦-੯-੧੯੩੦)

੧੩ ਸਤੰਬਰ (ੳ) ਪੰਜਾਬ ਸਰਕਾਰ ਨੇ ਸ਼੍ਰੋਮਣੀ ਅਕਾਲੀ ਦਲ ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਗ਼ੈਰ-ਕਾਨੂੰਨੀ ਸੰਸਥਾਵਾਂ ਐਲਾਨ ਕਰਨ ਦਾ ਹੁਕਮ ਵਾਪਸ ਲਿਆ। (੧੩-੯-੧੯੨੬)

(ਅ) ਮਾਸਟਰ ਤਾਰਾ ਸਿੰਘ ਜੀ ਨੇ ਡਸਕੇ ਦੇ ਮੋਰਚੇ ਵਿਚ ਅਕਾਲੀਆਂ ਦੇ ਪਹਿਲੇ ਸ਼ਹੀਦੀ ਜਥੇ ਦੀ ਅਗਵਾਈ ਕੀਤੀ। (੧੩-੯-੧੯੩੧)

੧੪ ਸਤੰਬਰ (ੳ) ਨਵਾਬ ਜਾਬਿਤਾ ਖਾਨ ਰੁਹੇਲਾ ਸਿੱਖ ਮਿਸਲਾਂ ਦੇ ਯੋਧਿਆਂ ਦੀ ਰਹਿਣੀ-ਬਹਿਣੀ ਅਤੇ

ਬਹਾਦਰੀ ਤੋਂ ਪ੍ਰਭਾਵਿਤ ਹੋ ਕੇ ਅੰਮ੍ਰਿਤ ਛਕ ਕੇ 'ਧਰਮ ਸਿੰਘ' ਬਣਿਆ। (੧੪-੯-੧੭੭੭)

(ਅ) ਰਾਜਾ ਸ਼ੇਰ ਸਿੰਘ ਅਟਾਰੀ ਨੇ ਅੰਗਰੇਜ਼ੀ ਹਕੂਮਤ ਦੇ ਵਿਰੁੱਧ ਐਲਾਨ-ਏ-ਜੰਗ ਕੀਤਾ। ਇਹ ਸਰਦਾਰ ਚਤਰ ਸਿੰਘ ਅਟਾਰੀ ਵਾਲੇ ਦਾ ਪੁੱਤਰ ਸੀ। (੧੪-੯-੧੮੪੭)

੧੫ ਸਤੰਬਰ (ੳ) ਬਾਬਾ ਬੁੱਢਾ ਜੀ ਅਕਾਲ ਚਲਾਣਾ ਕਰ ਗਏ। ਉਨ੍ਹਾਂ ਦਾ ਸਸਕਾਰ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨੇ ਅੰਮ੍ਰਿਤਸਰ ਦੇ ਕਸਬੇ ਰਮਦਾਸ ਵਿਖੇ ਆਪਣੇ ਹੱਥੀਂ ਕੀਤਾ। (੧੫-੯-੧੬੩੧)

(ਅ) ਮਹਾਰਾਜਾ ਸ਼ੇਰ ਸਿੰਘ, ਕੰਵਰ ਪ੍ਰਤਾਪ ਸਿੰਘ ਤੇ ਰਾਜਾ ਧਿਆਨ ਸਿੰਹੁ ਡੋਗਰਾ, ਇਹ ਤਿੰਨੇ ਅਜੀਤ ਸਿੰਘ ਅਤੇ ਲਹਿਣਾ ਸਿੰਘ ਸੰਧਾਂਵਾਲੀਏ ਦੇ ਹੱਥੋਂ ਕਤਲ ਹੋਏ। (੧੫-੯-੧੮੪੩)

■

**ਗੁਰਬਾਣੀ ਵਿਚਾਰ:**

# ਭਾਦੁਇ ਭਰਮਿ ਭੁਲਾਣੀਆ...

**ਭਾਦੁਇ ਭਰਮਿ ਭੁਲਾਣੀਆ ਦੂਜੈ ਲਗਾ ਹੇਤੁ॥**
**ਲਖ ਸੀਗਾਰ ਬਣਾਇਆ ਕਾਰਜਿ ਨਾਹੀ ਕੇਤੁ॥**
**ਜਿਤੁ ਦਿਨਿ ਦੇਹ ਬਿਨਸਸੀ ਤਿਤੁ ਵੇਲੈ ਕਹਸਨਿ ਪ੍ਰੇਤੁ॥**
**ਪਕੜਿ ਚਲਾਇਨਿ ਦੂਤ ਜਮ ਕਿਸੈ ਨ ਦੇਨੀ ਭੇਤੁ॥**
**ਛਡਿ ਖੜੋਤੇ ਖਿਨੈ ਮਾਹਿ ਜਿਨ ਸਿਉ ਲਗਾ ਹੇਤੁ॥**
**ਹਥ ਮਰੋੜੈ ਤਨੁ ਕਪੇ ਸਿਆਹਹੁ ਹੋਆ ਸੇਤੁ॥**
**ਜੇਹਾ ਬੀਜੈ ਸੋ ਲੁਣੈ ਕਰਮਾ ਸੰਦੜਾ ਖੇਤੁ॥**
**ਨਾਨਕ ਪ੍ਰਭ ਸਰਣਾਗਤੀ ਚਰਣ ਬੋਹਿਥ ਪ੍ਰਭ ਦੇਤੁ॥**
**ਸੇ ਭਾਦੁਇ ਨਰਕਿ ਨ ਪਾਈਅਹਿ ਗੁਰੁ ਰਖਣ ਵਾਲਾ ਹੇਤੁ॥੭॥**

***(ਪੰਨਾ ੧੩੪)***

ਜਿਵੇਂ ਭਾਦਰੋਂ (ਦੇ ਤ੍ਰਾਟਕੇ ਤੇ ਘੁੰਮੇ) ਵਿਚ (ਮਨੁੱਖ ਬਹੁਤ ਘਬਰਾਂਦਾ ਹੈ, ਤਿਵੇਂ) ਜਿਸ ਜੀਵ-ਇਸਤਰੀ ਦਾ ਪਿਆਰ ਪ੍ਰਭੂ-ਪਤੀ ਤੋਂ ਬਿਨਾਂ ਕਿਸੇ ਹੋਰ ਨਾਲ ਲੱਗਦਾ ਹੈ, ਉਹ ਭਟਕਣਾ ਦੇ ਕਾਰਨ ਜੀਵਨ ਦੇ ਸਹੀ ਰਸਤੇ ਤੋਂ ਖੁੰਝ ਜਾਂਦੀ ਹੈ, ਉਹ ਭਾਵੇਂ ਲੱਖਾਂ ਹਾਰ-ਸ਼ਿੰਗਾਰ ਕਰੇ, (ਉਸ ਦੇ) ਕਿਸੇ ਕੰਮ ਨਹੀਂ ਆਉਂਦੇ ।

ਜਿਸ ਦਿਨ ਮਨੁੱਖ ਦਾ ਸਰੀਰ ਨਾਸ਼ ਹੋਵੇਗਾ (ਜਦੋਂ ਮਨੁੱਖ ਮਰ ਜਾਏਗਾ) ਉਸ ਵੇਲੇ (ਸਾਰੇ ਸਾਕ-ਅੰਗ) ਆਖਣਗੇ ਕਿ ਇਹ ਹੁਣ ਗੁਜ਼ਰ ਗਿਆ ਹੈ । (ਲੋਥ ਅਪਵਿੱਤਰ ਪਈ ਹੈ, ਇਸ ਨੂੰ ਛੇਤੀ ਬਾਹਰ ਲੈ ਚੱਲੋ)। ਜਮਦੂਤ (ਜ਼ਿੰਦ ਨੂੰ) ਫੜ ਕੇ ਅੱਗੇ ਲਾ ਲੈਂਦੇ ਹਨ, ਕਿਸੇ ਨੂੰ (ਇਹ) ਭੇਤ ਨਹੀਂ ਦੱਸਦੇ (ਕਿ ਕਿੱਥੇ ਲੈ ਚੱਲੇ ਹਾਂ)। (ਜਿਨ੍ਹਾਂ ਸੰਬੰਧੀਆਂ ਨਾਲ (ਸਾਰੀ ਉਮਰ ਬੜਾ) ਪਿਆਰ ਬਣਿਆ ਰਹਿੰਦਾ ਹੈ, ਉਹ ਪਲ ਵਿਚ ਹੀ ਸਾਥ ਛੱਡ ਬੈਠਦੇ ਹਨ।

(ਮੌਤ ਆਈ ਵੇਖ ਕੇ ਮਨੁੱਖ) ਬੜਾ ਪਛੁਤਾਉਂਦਾ ਹੈ, ਉਸ ਦਾ ਸਰੀਰ ਔਖਾ ਹੁੰਦਾ ਹੈ, ਉਹ ਕਾਲੇ ਤੋਂ ਚਿੱਟਾ ਪਿਆ ਹੁੰਦਾ ਹੈ (ਘਬਰਾਹਟ ਨਾਲ ਇਕ ਰੰਗ ਆਉਂਦਾ ਹੈ, ਇਕ ਜਾਂਦਾ ਹੈ) । ਇਹ ਸਰੀਰ ਮਨੁੱਖ ਦੇ ਕੀਤੇ ਕਰਮਾਂ ਦਾ ਖੇਤ ਹੈ, ਜੋ ਕੁਝ ਮਨੁੱਖ ਇਸ ਵਿਚ ਬੀਜਦਾ ਹੈ, ਉਹੀ ਫ਼ਸਲ ਵੱਢਦਾ ਹੈ (ਜਿਹੇ ਕਰਮ ਕਰਦਾ ਹੈ, ਤੇਹਾ ਫਲ ਪਾਉਂਦਾ ਹੈ)।

ਹੇ ਨਾਨਕ! ਜਿਨ੍ਹਾਂ ਦਾ ਰਾਖਾ ਤੇ ਹਿਤੂ ਗੁਰੂ ਬਣਦਾ ਹੈ, ਉਹ ਨਰਕ ਵਿਚ ਨਹੀਂ ਪਾਏ ਜਾਂਦੇ, (ਕਿਉਂਕਿ ਗੁਰੂ ਦੀ ਕਿਰਪਾ ਨਾਲ) ਉਹ ਪਰਮਾਤਮਾ ਦੀ ਸ਼ਰਨ ਵਿਚ ਆ ਜਾਂਦੇ ਹਨ, ਗੁਰੂ ਉਨ੍ਹਾਂ ਨੂੰ ਵਾਹਿਗੁਰੂ ਦੇ ਚਰਨ-ਰੂਪ ਜਹਾਜ਼ (ਵਿਚ ਚੜ੍ਹਾ) ਦਿੰਦਾ ਹੈ॥੭॥



*ਸੰਪਾਦਕੀ...*

# ਸੁਖਦ ਜੀਵਨ ਲਈ ਉੱਤਮ ਰਸਤਾ

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਮਨੁੱਖੀ ਸਮਾਜ ਨੂੰ ਹਰ ਪੱਖ ਤੋਂ ਬੇਹਤਰ ਬਣਾਉਣ ਲਈ ਉਹ ਵਡਮੁੱਲਾ ਖਜ਼ਾਨਾ ਹਨ ਜਿਸ ਨੂੰ ਆਪਣਾ ਮਾਰਗ ਦਰਸ਼ਨ ਬਣਾ ਕੇ ਮਨੁੱਖ ਜਿੱਥੇ ਅਧਿਆਤਮ ਦੀਆਂ ਬੁਲੰਦੀਆਂ ਸਰ ਕਰ ਸਕਦਾ ਹੈ, ਉਥੇ ਹੀ ਸਮਾਜਕ ਜੀਵਨ ਨੂੰ ਵੀ ਉੱਤਮ ਬਣਾ ਸਕਦਾ ਹੈ। ਗੁਰਬਾਣੀ ਦੀ ਮੁੱਲਵਾਨ ਸਿੱਖਿਆ ਧਰਮਾਂ ਦੇ ਇਤਿਹਾਸ ਅੰਦਰ ਪ੍ਰਥਮ ਸਥਾਨ ਰੱਖਦੀ ਹੈ ਅਤੇ ਅਜੋਕੇ ਵਿਸ਼ਵ-ਮਾਨਵ ਲਈ ਦਰਪੇਸ਼ ਸਮੱਸਿਆਵਾਂ ਦਾ ਵੀ ਹੱਲ ਸੁਝਾਉਂਦੀ ਹੈ। ਅਸੀਂ ਸਮਝ ਸਕਦੇ ਹਾਂ ਕਿ ਵਰਤਮਾਨ ਸਮੇਂ ਮਨੁੱਖ ਕਈ ਤਰ੍ਹਾਂ ਦੀਆਂ ਦੁਸ਼ਵਾਰੀਆਂ ਦਾ ਸਾਹਮਣਾ ਕਰ ਰਿਹਾ ਹੈ। ਜੇਕਰ ਅਸੀਂ ਗੁਰਬਾਣੀ ਵਿਚ ਦਰਸਾਈ ਜੀਵਨ-ਜਾਚ ਨੂੰ ਅਮਲੀ ਰੂਪ ਵਿਚ ਅਪਣਾ ਲਈਏ ਤਾਂ ਨਿਰਸੰਦੇਹ ਜੀਵਨ ਸੁਖਦ ਬਣ ਸਕਦਾ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਤੋਂ ਬਖਸ਼ਿਸ਼ ਹੋਈ ਇਲਾਹੀ ਗੁਰਬਾਣੀ ਪੰਚਮ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਵੱਲੋਂ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਰੂਪ ਵਿਚ ਸੰਕਲਿਤ ਕੀਤੀ ਗਈ। ਪੰਚਮ ਗੁਰਦੇਵ ਨੇ ਸੰਪਾਦਨਾ ਦਾ ਇਹ ਕਾਰਜ ੧੬੦੪ ਈਸਵੀ ਨੂੰ ਸੰਪੂਰਨ ਕੀਤਾ। ਸ੍ਰੀ ਗੁਰੂ ਗ੍ਰੰਥ ਸਾਹਿਬ ਅੰਦਰ ਛੇ ਗੁਰੂ ਸਾਹਿਬਾਨ ਤੋਂ ਇਲਾਵਾ ਭਗਤਾਂ, ਭੱਟਾਂ ਅਤੇ ਗੁਰਸਿੱਖਾਂ ਦੀ ਬਾਣੀ ਮਾਨਵਤਾ ਨੂੰ ਜੋੜਨ ਦਾ ਖਾਸ ਨਜ਼ਰੀਆ ਬਖਸ਼ਿਸ਼ ਕਰਦੀ ਹੈ। ਮਨੁੱਖੀ ਵੰਡੀਆਂ ਨੂੰ ਤੋੜ ਕੇ ਮਾਨਵਤਾ ਨੂੰ ਇਕ ਧਾਗੇ ਵਿਚ ਪਰੋਣਾ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੁਰਬਾਣੀ ਦੇ ਹਿੱਸੇ ਆਇਆ ਹੈ। ਇਹ ਮਨੁੱਖ ਲਈ ਆਤਮਕ ਤ੍ਰਿਪਤੀ ਦੀ ਰੂਹਾਨੀ ਖੁਰਾਕ ਹੈ। ਕਰਤਾ ਪੁਰਖ ਨਾਲ ਅਭੇਦਤਾ ਹਾਸਲ ਕਰਨ ਲਈ ਗੁਰਬਾਣੀ ਦੇ ਬਚਨ ਮਨੁੱਖ ਮਾਤਰ ਲਈ ਸਭ ਤੋਂ ਉੱਤਮ ਤੇ ਸੁਖੈਨ ਮਾਰਗ ਹਨ।

ਮਨੁੱਖ ਦੀਆਂ ਆਰਥਿਕ ਲੋੜਾਂ, ਧਾਰਮਿਕ ਮਾਨਤਾਵਾਂ, ਸੱਭਿਆਚਾਰਕ ਕਦਰਾਂ-ਕੀਮਤਾਂ ਅਤੇ ਰਾਜਨੀਤਿਕ ਅਗਵਾਈ ਦਾ ਮਾਡਲ ਗੁਰਬਾਣੀ ਵਿਚ ਮੌਜੂਦ ਹੈ ਅਤੇ ਇਨ੍ਹਾਂ ਸਮੇਤ ਹਰ ਤਰ੍ਹਾਂ ਦੇ ਮਨੁੱਖੀ ਸਰੋਕਾਰਾਂ ਨੂੰ ਵੀ ਪਾਵਨ ਗੁਰਬਾਣੀ ਦਿਸ਼ਾ ਪ੍ਰਦਾਨ ਕਰਦੀ ਹੈ। ਇਸ ਰੂਹਾਨੀ ਵਿਰਾਸਤ ਵਿਚ ਵੰਨ-ਸੁਵੰਨੀਆਂ ਬੋਲੀਆਂ, ਇਲਾਕਿਆਂ, ਸੱਭਿਆਚਾਰਾਂ ਦਾ ਇਤਿਹਾਸ ਸਮੋਇਆ ਹੋਇਆ ਹੈ।

ਖਾਲਸਾ ਪੰਥ ਦੀ ਵਿਲੱਖਣਤਾ ਦਾ ਆਧਾਰ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਗੁਰਬਾਣੀ ਹੀ ਹੈ। ਗੁਰੂ ਸਾਹਿਬਾਨ ਵੱਲੋਂ ਉਠਾਈ ਗਈ ਆਵਾਜ਼ ਦੱਬੇ-ਕੁਚਲੇ ਸਮਾਜ ਲਈ ਸਤਿਕਾਰ ਦੀ ਉਹ ਕਿਰਨ ਹੈ ਜਿਸ ਨੇ ਧਾਰਮਿਕ ਇਤਿਹਾਸ ਅੰਦਰ ਕ੍ਰਾਂਤੀ ਸਿਰਜੀ। ਗੁਰਬਾਣੀ ਦੇ ਬਚਨਾਂ ਦੀ ਸ਼ਕਤੀ ਸਾਹ-ਸਤਹੀਣ ਹੋਏ ਲੋਕਾਂ ਨੂੰ ਤਤਕਾਲੀ ਜਰਵਾਣਿਆਂ ਸਾਹਮਣੇ ਖੜ੍ਹਨ ਦਾ ਸੋਮਾ ਹੋ ਨਿਬੜੀ। ਇਤਿਹਾਸ ਗਵਾਹ ਹੈ ਕਿ ਗੁਰੂ ਦੇ ਸਿੱਖਾਂ ਨੇ ਜੰਗਾਂ-ਯੁੱਧਾਂ ਦੌਰਾਨ ਸਮੇਂ-ਸਮੇਂ ਵੱਡੀ ਗਿਣਤੀ ਦੁਸ਼ਮਣ ਫੌਜਾਂ ਦਾ ਟਾਕਰਾ ਗੁਰਬਾਣੀ ਦੀ ਸ਼ਕਤੀ ਆਸਰੇ ਹੀ ਕੀਤਾ।

ਇਹ ਅਟੱਲ ਸੱਚਾਈ ਹੈ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਬਾਣੀ ਵਿਸ਼ਵ ਭਾਈਚਾਰੇ, ਆਪਸੀ ਸਹਿਹੋਂਦ, ਧਾਰਮਿਕ ਸਹਿਣਸ਼ੀਲਤਾ ਅਤੇ ਅੰਤਰ ਧਰਮ ਸਬੰਧਾਂ ਨੂੰ ਮਜ਼ਬੂਤ ਕਰਦੀ ਹੈ, ਜਿਸ ਨਾਲ ਵਿਸ਼ਵ-ਸ਼ਾਂਤੀ ਨੂੰ ਪੂਰਨ ਤੌਰ 'ਤੇ ਕਾਇਮ ਕੀਤਾ ਜਾ ਸਕਦਾ ਹੈ। ਅੱਜ ਲੋੜ ਹੈ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਵਿਚਾਰਧਾਰਾ ਨੂੰ ਆਪਣੇ ਅਮਲ ਵਿਚ ਲਿਆ ਕੇ ਅੱਗੇ ਵਧੀਏ। ਸੰਸਾਰੀਕਰਨ ਦੇ ਯੁੱਗ ਵਿਚ ਤਣਾਅ-ਮੁਕਤ ਜੀਵਨ ਦੀ ਹੋਰ ਵੀ ਵਧੇਰੇ ਲੋੜ ਹੈ। ਅਜੋਕੇ ਸਮੇਂ ਜਦੋਂ ਮਨੁੱਖ ਆਪਣੇ-

ਆਪ ਨੂੰ ਇਕੱਲਾ ਮਹਿਸੂਸ ਕਰ ਰਿਹਾ ਹੈ ਤਾਂ ਇਸ ਸਮੇਂ ਗੁਰਬਾਣੀ ਮਨੁੱਖੀ ਮਨ ਨੂੰ ਭਟਕਣ ਤੋਂ ਬਚਾਅ ਸਕਦੀ ਹੈ। ਗੁਰਬਾਣੀ ਹੀ ਸੰਸਾਰ ਦੇ ਉਧਾਰ ਲਈ ਅਤੇ ਸਾਰੇ ਸੰਕਟਾਂ, ਕਲੇਸ਼ਾਂ ਦੇ ਹੱਲ ਲਈ ਸਾਰਥਕ ਅਤੇ ਸੰਪੂਰਨ ਸਾਧਨ ਹੈ। ਆਤਮਿਕ ਸੰਤੁਸ਼ਟੀ, ਜੀਵਨ-ਖੇੜਾ ਅਤੇ ਪਰਿਵਾਰਕ ਖੁਸ਼ੀਆਂ ਲਈ "ਗੁਰਬਾਣੀ ਇਸੁ ਜਗੁ ਮਹਿ ਚਾਨਣੁ" ਦਾ ਮਹਾਂਵਾਕ ਸਾਡੇ ਮੰਥਨ ਦਾ ਹਿੱਸਾ ਬਣਨਾ ਚਾਹੀਦਾ ਹੈ।

ਸੋ ਆਓ! ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਹੁੰਦਿਆਂ ਆਪਣੀ ਜ਼ਿੰਦਗੀ ਦੀਆਂ ਤਰਜੀਹਾਂ ਗੁਰਬਾਣੀ ਦੀਆਂ ਸਿੱਖਿਆਵਾਂ ਅਨੁਸਾਰ ਨਿਰਧਾਰਤ ਕਰੀਏ। ■

# ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਗੁਰਦੁਆਰਿਆਂ ਵਿਚ ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗਾਂ ਲੱਗਣ ਦੀਆਂ ਦੁੱਖਦਾਈ ਘਟਨਾਵਾਂ ਕਾਰਨ ਹੋਰ ਨੁਕਸਾਨ ਦੇ ਨਾਲ-ਨਾਲ ਕਈ ਵਾਰ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਅਗਨ ਭੇਟ ਹੋ ਜਾਂਦੇ ਹਨ। ਗੁਰਦੁਆਰਿਆਂ ਵਿਚ ਸ਼ਰਧਾ-ਵੱਸ ਕਈ ਤਰ੍ਹਾਂ ਦੇ ਸਜਾਵਟੀ ਲੈਂਪ, ਬਿਜਲੀ ਦੀਆਂ ਲੜੀਆਂ ਆਦਿ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਦੀਆਂ ਤਾਰਾਂ ਦੇ ਜੋੜ ਉਚਿਤ ਢੰਗ ਨਾਲ ਨਹੀਂ ਲਗਾਏ ਜਾਂਦੇ। ਸਰਕਟ ਸ਼ਾਰਟ ਹੋਣ ਕਾਰਨ ਜਦ ਕੋਈ ਦੁੱਖਦਾਈ ਘਟਨਾ ਵਾਪਰ ਜਾਂਦੀ ਹੈ ਤਾਂ ਬੇਵੱਸੀ ਜ਼ਾਹਿਰ ਕਰ ਕੇ ਛੁਟਕਾਰਾ ਪਾਉਣ ਦਾ ਯਤਨ ਕੀਤਾ ਜਾਂਦਾ ਹੈ ਜਾਂ ਫਿਰ ਕਈ ਵਾਰ ਅਣਗਹਿਲੀ ਨੂੰ ਛੁਪਾਉਣ ਲਈ ਕਿਸੇ ਨਾ ਕਿਸੇ 'ਤੇ ਸ਼ੱਕ ਦੀ ਸੂਈ ਟਿਕਾ ਦਿੱਤੀ ਜਾਂਦੀ ਹੈ, ਜੋ ਉਚਿਤ ਨਹੀਂ। ਗੁਰੂ-ਘਰਾਂ ਦੇ ਪ੍ਰਬੰਧਕਾਂ ਨੂੰ ਨਿਮਰਤਾ ਪੂਰਵਕ ਅਪੀਲ ਕੀਤੀ ਜਾਂਦੀ ਹੈ ਕਿ ਗੁਰਦੁਆਰਾ ਸਾਹਿਬ ਅੰਦਰ ਏ.ਸੀ., ਕੂਲਰ, ਪੱਖੇ, ਲਾਈਟਾਂ, ਧੂਫ, ਦੀਵਾ-ਬੱਤੀ ਆਦਿ ਤਦ ਤੱਕ ਹੀ ਜਾਰੀ ਰੱਖਣਾ ਚਾਹੀਦਾ ਹੈ ਜਦ ਤਕ ਕੋਈ ਨਿਗਰਾਨੀ ਵਾਲਾ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਜਾਂ ਬਾਹਰ ਜਾਣ ਸਮੇਂ ਬਿਜਲਈ ਉਪਕਰਣ, ਧੂਫ, ਦੀਵਾਬੱਤੀ ਬੰਦ ਕਰਕੇ ਜਾਣਾ ਚਾਹੀਦਾ ਹੈ। ਗੁਰਦੁਆਰੇ ਅੰਦਰ ਬਿਜਲੀ ਦੀਆਂ ਤਾਰਾਂ ਸਮੇਤ ਸਮੁੱਚੀ ਫਿਟਿੰਗ ਆਦਿ ਉਚਿਤ ਢੰਗ ਨਾਲ ਕੀਤੀ ਜਾਵੇ। ਸੁਖ-ਆਸਣ ਵਾਲੇ ਪਲੰਘ ਨਾਲ ਬਿਜਲੀ ਦੇ ਬੱਲਬ, ਪੱਖੇ ਜਾਂ ਹੋਰ ਕਿਸੇ ਯੰਤਰ ਦੀ ਫਿਟਿੰਗ ਨਾ ਕੀਤੀ ਜਾਵੇ। ਜ਼ਿਆਦਾ ਗਰਮੀ, ਤੇਜ਼ ਹਵਾਵਾਂ ਅਤੇ ਹਨ੍ਹੇਰੀਆਂ ਆਦਿ ਚੱਲਣ ਸਮੇਂ ਅਕਸਰ ਤਾਰਾਂ ਸ਼ਾਰਟ ਹੋਣ ਦਾ ਡਰ ਬਣਿਆ ਰਹਿੰਦਾ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ, ਗ੍ਰੰਥੀ ਸਿੰਘ ਅਤੇ ਸੇਵਾਦਾਰ ਉਪਰੋਕਤ ਦਿੱਤੇ ਸੁਝਾਵਾਂ ਨੂੰ ਅਮਲ 'ਚ ਲਿਆ ਕੇ ਗੁਰੂ ਸਾਹਿਬ ਦੇ ਅਦਬ-ਸਤਿਕਾਰ ਨੂੰ ਯਕੀਨੀ ਬਣਾਉਣ।

**ਸਕੱਤਰ,**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

# ਸਮੁੱਚੀ ਮਨੁੱਖਤਾ ਦੇ ਸਾਂਝੇ ਗੁਰੂ ਸ੍ਰੀ ਗੁਰੂ ਗ੍ਰੰਥ ਸਾਹਿਬ

*-ਭਾਈ ਗੋਬਿੰਦ ਸਿੰਘ ਲੌਂਗੋਵਾਲ**

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਸਿੱਖਾਂ ਦੇ ਜਾਗਤ ਜੋਤਿ ਗੁਰੂ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ ਪਾਵਨ ਗੁਰਬਾਣੀ ਮਨੁੱਖ ਨੂੰ ਅਧਿਆਤਮਿਕਤਾ ਅਤੇ ਮਾਨਵਤਾ ਦਾ ਉਪਦੇਸ਼ ਦ੍ਰਿੜ੍ਹ ਕਰਵਾਉਂਦੀ ਹੈ, ਜਿਸ 'ਤੇ ਚੱਲ ਕੇ ਮਨੁੱਖੀ-ਜੀਵਨ ਸਫ਼ਲ ਬਣਾਇਆ ਜਾ ਸਕਦਾ ਹੈ। ਗੁਰਬਾਣੀ ਅੰਦਰ ਮਨੁੱਖ ਦੀਆਂ ਹਰ ਤਰ੍ਹਾਂ ਦੀਆਂ ਸਮੱਸਿਆਵਾਂ ਦਾ ਹੱਲ ਮੌਜੂਦ ਹੈ। ਗੁਰਬਾਣੀ ਦੀ ਇਹ ਵੀ ਵਡਿਆਈ ਹੈ ਕਿ ਇਹ ਸਮੁੱਚੀ ਲੋਕਾਈ ਨੂੰ ਇੱਕ ਧਾਗੇ ਵਿਚ ਪਰੋਣ ਦਾ ਅਮਲ ਪੇਸ਼ ਕਰਦੀ ਹੈ। ਇਸ ਦਾ ਸੁਨੇਹਾ ਸਮੁੱਚੀ ਮਨੁੱਖਤਾ ਦੇ ਕਲਿਆਣ ਅਤੇ ਉਧਾਰ ਲਈ ਹੈ। ਇਹ ਚਹੁੰ ਵਰਣਾਂ ਲਈ ਸਾਂਝਾ ਉਪਦੇਸ਼ ਹੈ। ਇਸ ਸਬੰਧੀ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਬਚਨ ਹਨ:

*ਖਤ੍ਰੀ ਬ੍ਰਾਹਮਣ ਸੂਦ ਵੈਸ ਉਪਦੇਸੁ ਚਹੁ ਵਰਨਾ ਕਉ ਸਾਝਾ॥ (ਪੰਨਾ ੭੪੮)*

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬਾਣੀ ਪਰਮੇਸ਼ਰ/ਨਿਰੰਕਾਰ ਦੇ ਬੋਲ ਹਨ, ਜੋ ਉਸ ਦੀ ਕ੍ਰਿਪਾ-ਦ੍ਰਿਸ਼ਟੀ ਸਦਕਾ ਬਾਣੀਕਾਰਾਂ ਦੇ ਮਾਧਿਅਮ ਰਾਹੀਂ ਸੰਸਾਰੀ ਜੀਵਾਂ ਨੂੰ ਪ੍ਰਾਪਤ ਹੋਏ ਹਨ। ਇਸ ਬਾਰੇ ਗੁਰੂ ਸਾਹਿਬ ਵੱਲੋਂ ਪਾਵਨ ਗੁਰਬਾਣੀ ਅੰਦਰ ਸਪੱਸ਼ਟ ਕੀਤਾ ਗਿਆ ਹੈ:

*-ਹਉ ਆਪਹੁ ਬੋਲਿ ਨ ਜਾਣਦਾ ਮੈ ਕਹਿਆ ਸਭੁ ਹੁਕਮਾਉ ਜੀਉ॥ (ਪੰਨਾ ੭੬੩)*

*-ਸਤਿਗੁਰ ਕੀ ਬਾਣੀ ਸਤਿ ਸਤਿ ਕਰਿ ਜਾਣਹੁ*
*ਗੁਰਸਿਖਹੁ ਹਰਿ ਕਰਤਾ ਆਪਿ ਮੁਹਹੁ ਕਢਾਏ॥ (ਪੰਨਾ ੩੦੮)*

ਸ੍ਰੀ ਗੁਰੂ ਗ੍ਰੰਥ ਸਾਹਿਬ ਅੰਦਰ ਛੇ ਗੁਰੂ ਸਾਹਿਬਾਨ ਸਮੇਤ ਭਗਤਾਂ, ਭੱਟਾਂ ਅਤੇ ਮਹਾਪੁਰਸ਼ਾਂ ਦੀ ਮੁਬਾਰਕ ਬਾਣੀ ਸ਼ਾਮਲ ਹੈ। ਧੁਰ ਕੀ ਬਾਣੀ ਦੇ ਅਨਮੋਲ ਖਜ਼ਾਨੇ ਆਦਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਪਾਦਨਾ ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਆਪ ਕਰਵਾਈ। ਸੰਮਤ ੧੬੬੦ (੧੬੦੩ ਈ:) ਨੂੰ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਦੇ ਸਥਾਨ 'ਤੇ ਸੰਪਾਦਨਾ ਦਾ ਕਾਰਜ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਆਰੰਭ ਕਰਵਾਇਆ ਅਤੇ ਲਿਖਣ ਦੀ ਸੇਵਾ ਦਾ ਮਾਣ ਭਾਈ ਗੁਰਦਾਸ ਜੀ ਨੂੰ ਪ੍ਰਾਪਤ ਹੋਇਆ। ਸੰਮਤ ੧੬੬੧ (੧੬੦੪ ਈ:) ਨੂੰ ਇਹ ਕਾਰਜ ਸੰਪੂਰਨ ਹੋਇਆ ਅਤੇ ਉਸੇ ਸਾਲ ਹੀ ਭਾਦੋਂ ਸੁਦੀ ਏਕਮ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਕੀਤਾ ਗਿਆ। ਸੇਵਾ-ਸੰਭਾਲ ਕਰਨ ਲਈ ਗੁਰੂ ਸਾਹਿਬ ਜੀ ਨੇ ਬਾਬਾ ਬੁੱਢਾ ਜੀ ਨੂੰ ਪਹਿਲਾ ਮੁੱਖ ਗ੍ਰੰਥੀ ਥਾਪਿਆ। ਇਸ ਤੋਂ ਬਾਅਦ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਤਲਵੰਡੀ ਸਾਬੋ ਦੇ ਸਥਾਨ 'ਤੇ ਨੌਂਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਬਾਣੀ ਸ਼ਾਮਲ ਕਰਕੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਪੂਰਨਤਾ ਕੀਤੀ ਅਤੇ ਆਪਣੇ ਅੰਤਲੇ ਸਮੇਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਗੁਰਗੱਦੀ ਦੇ ਕੇ ਸਿੱਖਾਂ ਨੂੰ ਸ਼ਬਦ ਗੁਰੂ ਨਾਲ ਅਮਲੀ ਰੂਪ ਵਿਚ ਜੋੜ ਦਿੱਤਾ।

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪਹਿਲੇ ਪ੍ਰਕਾਸ਼ ਦਾ ਇਤਿਹਾਸਕ ਹਵਾਲਾ ਇਸ ਮਹਾਨ ਗ੍ਰੰਥ ਦੀ ਵਡਿਆਈ ਨੂੰ ਸਪੱਸ਼ਟ ਕਰਨ ਵਾਲਾ ਹੈ। ਪੰਚਮ ਪਾਤਸ਼ਾਹ ਸ੍ਰੀ ਗੁਰੂ

---

*ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ।

ਅਰਜਨ ਦੇਵ ਜੀ ਵੱਲੋਂ ਸੰਪਾਦਨਾ ਦੇ ਕਾਰਜ ਦੀ ਸੰਪੂਰਨਤਾ ਉਪਰੰਤ ਭਾਦੋਂ ਸੁਦੀ ਇਕ ਸੰਮਤ ੧੬੬੧ (੧੬੦੪ ਈ:) ਨੂੰ ਜਦੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਹਿਲਾ ਪ੍ਰਕਾਸ਼ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਕੀਤਾ ਗਿਆ ਤਾਂ ਇਸ ਮੌਕੇ ਇੱਕ ਵਿਸ਼ੇਸ਼ ਨਗਰ ਕੀਰਤਨ ਸਜਾਇਆ ਗਿਆ। ਇਸ ਨਗਰ ਕੀਰਤਨ ਵਿਚ ਸੰਗਤਾਂ ਹੁਮ-ਹੁਮਾ ਕੇ ਸ਼ਾਮਲ ਹੋਈਆਂ। ਇਹ ਦ੍ਰਿਸ਼ ਅਲੌਕਿਕ ਸੀ। ਸੰਗਤਾਂ ਵਿਚ ਸ਼ਰਧਾ ਤੇ ਸਤਿਕਾਰ ਦੀ ਸਿਖ਼ਰ ਸੀ। ਸਾਰਾ ਵਾਤਾਵਰਣ ਰੱਬੀ ਰੰਗ ਵਿਚ ਰੰਗਿਆ ਹੋਇਆ ਸੀ। ਇਹ ਪ੍ਰੰਪਰਾ ਹੁਣ ਵੀ ਬਰਕਰਾਰ ਹੈ ਅਤੇ ਹਰ ਸਾਲ ਪਹਿਲੇ ਪ੍ਰਕਾਸ਼ ਪੁਰਬ ਵਾਲੇ ਦਿਨ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਦੇ ਅਸਥਾਨ ਤੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤਕ ਵਿਸ਼ਾਲ ਨਗਰ ਕੀਰਤਨ ਸਜਾਇਆ ਜਾਂਦਾ ਹੈ। ਇਸ ਸਮੇਂ ਦਾ ਅਲੌਕਿਕ ਨਜ਼ਾਰਾ ਦੇਖਣਯੋਗ ਹੁੰਦਾ ਹੈ।

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਹਿਮਾ ਅਦੁੱਤੀ ਹੈ। ਇਸ ਦੀ ਸੰਪਾਦਨਾ ਤੋਂ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਮਨ ਦੀ ਵਿਸ਼ਾਲਤਾ, ਹਰ ਧਰਮ ਦੇ ਲੋਕਾਂ ਵਿਚ ਪਰਸਪਰ ਪਿਆਰ ਰੱਖਣ ਦੇ ਉਪਰਾਲੇ, ਜ਼ਾਤ-ਪਾਤ, ਇਲਾਕਾਵਾਦ ਅਤੇ ਬੋਲੀ ਦੇ ਝਗੜਿਆਂ ਤੋਂ ਉਚਾ ਉਠਨ ਦਾ ਪ੍ਰਤੱਖ ਸਬੂਤ ਮਿਲਦਾ ਹੈ। ਗੁਰੂ ਸਾਹਿਬ ਜੀ ਵੱਲੋਂ ਬਾਣੀ ਦੀ ਚੋਣ ਕਰਦੇ ਸਮੇਂ ਰਚਨਾਕਾਰ ਦੀ ਜ਼ਾਤ-ਪਾਤ, ਰੰਗ, ਨਸਲ, ਧਰਮ, ਦੇਸ਼ ਆਦਿ ਕਿਸੇ ਵੀ ਕਿਸਮ ਦਾ ਵਿਚਾਰ ਨਹੀਂ ਰੱਖਿਆ ਗਿਆ। ਜੇਕਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਵਿੱਤਰ ਬਾਣੀ ਦੀ ਵਿਚਾਰਧਾਰਾ ਦੀ ਗੱਲ ਕਰੀਏ ਤਾਂ ਇਹ ਮਨੁੱਖਤਾ ਲਈ ਸਾਵੇਂ-ਸੁਖਾਵੇਂ ਜੀਵਨ ਦਾ ਮਾਰਗ ਦਰਸਾਉਣ ਵਾਲੀ ਅਤੇ ਸਮੁੱਚੇ ਸੰਸਾਰ ਵਿਚ ਪਰਸਪਰ ਪਿਆਰ, ਏਕਤਾ ਅਤੇ ਸ਼ਾਂਤੀ ਦਾ ਮਾਹੌਲ ਸਥਾਪਤ ਕਰਨ ਵਾਲੀ ਹੈ।

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬਾਣੀ ਗਿਆਨ ਦਾ ਵਡਮੁੱਲਾ ਸੋਮਾ ਹੈ, ਜੋ ਅਗਿਆਨ ਰੂਪੀ ਹਨ੍ਹੇਰੇ ਤੋਂ ਛੁਟਕਾਰੇ ਦਾ ਮਾਰਗ ਦਰਸਾਉਂਦੀ ਹੈ। ਅਸਲ ਵਿਚ ਗਿਆਨਵਾਨ ਮਨੁੱਖ ਹੀ ਜੀਵਨ ਮਾਰਗ 'ਤੇ ਚੱਲਦਿਆਂ ਆਪਣੀ ਅਸਲ ਮੰਜ਼ਿਲ 'ਤੇ ਪਹੁੰਚ ਸਕਦਾ ਹੈ, ਜਦਕਿ ਦੂਸਰੇ ਪਾਸੇ ਅਗਿਆਨੀ ਮਨੁੱਖ ਭਰਮਜਾਲ ਵਿਚ ਫਸ ਕੇ ਆਪਣਾ ਜੀਵਨ ਵਿਅਰਥ ਗਵਾ ਲੈਂਦਾ ਹੈ। ਸੋ ਗਿਆਨ ਪ੍ਰਾਪਤੀ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਬਾਣੀ ਦਾ ਆਸਰਾ ਬੇਹੱਦ ਜ਼ਰੂਰੀ ਹੈ:

*ਗੁਰਬਾਣੀ ਇਸੁ ਜਗ ਮਹਿ ਚਾਨਣੁ ਕਰਮਿ ਵਸੈ ਮਨਿ ਆਏ॥ (ਪੰਨਾ ੬੭)*

ਸਮੁੱਚੀ ਗੁਰਬਾਣੀ ਵਿਚ ਮਨੁੱਖਤਾ ਨੂੰ ਇਕਜੁੱਟ ਰਹਿਣ ਦਾ ਸੰਦੇਸ਼ ਹੈ। ਮਾਨਵਤਾ ਨੂੰ ਚੜ੍ਹਦੀ ਕਲਾ, ਸ੍ਵੈ-ਵਿਸ਼ਵਾਸ, ਸਰਬ-ਸਾਂਝੀਵਾਲਤਾ ਅਤੇ ਸਰਬੱਤ ਦੇ ਭਲੇ ਦੀ ਭਾਵਨਾ ਹਿੱਤ ਜਿਉਣ ਦਾ ਰਸਤਾ ਦਿਖਾਇਆ ਗਿਆ ਹੈ। ਗੁਰਬਾਣੀ ਅੰਦਰ ਸਮੁੱਚੀ ਮਾਨਵਤਾ ਨੂੰ ਇਕ ਸਮਾਨ ਸਮਝਣ, ਆਪਸੀ ਵਿਤਕਰਿਆਂ, ਭਿੰਨ-ਭੇਦਾਂ ਤੋਂ ਉੱਪਰ ਉੱਠਣ ਦਾ ਵਾਰ-ਵਾਰ ਸੰਦੇਸ਼ ਦਿੱਤਾ ਗਿਆ ਹੈ:

*ਸਭੈ ਘਟ ਰਾਮੁ ਬੋਲੈ ਰਾਮਾ ਬੋਲੈ॥ ਰਾਮ ਬਿਨਾ ਕੋ ਬੋਲੈ ਰੇ॥ (ਪੰਨਾ ੯੮੮)*

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਦੇ ਸ਼ੁਭ ਅਵਸਰ 'ਤੇ ਮੈਂ ਸਮੂਹ ਗੁਰੂ ਨਾਨਕ ਨਾਮ ਲੇਵਾ ਸੰਗਤਾਂ ਨੂੰ ਵਧਾਈ ਦਿੰਦਾ ਹਾਂ। ਇਸ ਮੁਬਾਰਕ ਦਿਹਾੜੇ 'ਤੇ ਸਾਡਾ ਸਭ ਦਾ ਸਾਂਝਾ ਫ਼ਰਜ਼ ਹੈ ਕਿ ਗੁਰਬਾਣੀ ਦੀ ਵਿਚਾਰਧਾਰਾ ਨੂੰ ਵੱਧ ਤੋਂ ਵੱਧ ਪ੍ਰਚਾਰਨ ਲਈ ਯਤਨਸ਼ੀਲ ਹੋਈਏ। ਗੁਰਬਾਣੀ ਸਾਡੇ ਜੀਵਨ ਨੂੰ ਸਫਲ ਬਣਾਉਣ ਵਿਚ ਅਗਵਾਈ ਕਰਦੀ ਹੈ ਅਤੇ ਜੇਕਰ ਅਸੀਂ ਗੁਰਬਾਣੀ ਦੇ ਉਪਦੇਸ਼ਾਂ ਨੂੰ ਆਪਣੇ ਜੀਵਨ ਵਿਚ ਕਮਾਵਾਂਗੇ ਤਾਂ ਯਕੀਨਨ ਹੀ ਆਪਣੇ ਜੀਵਨ ਦੇ ਮਕਸਦ ਨੂੰ ਪੂਰਾ ਕਰ ਲਵਾਂਗੇ। ਇਥੇ ਮੈਂ ਸੰਗਤ ਨੂੰ ਇੱਕ ਅਪੀਲ ਵੀ ਕਰਨੀ ਚਾਹਾਂਗਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਸਾਡੇ ਲਈ ਅਤਿਅੰਤ ਸਤਿਕਾਰਯੋਗ ਹਨ ਅਤੇ ਸਾਡਾ ਫਰਜ਼ ਬਣਦਾ ਹੈ ਕਿ ਪਾਵਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ ਸੰਭਾਲ ਸਮੇਂ ਕੋਈ ਉਕਾਈ ਨਾ ਰਹੇ। ਗੁਰੂ ਘਰਾਂ ਅੰਦਰ ਬਿਜਲਈ ਉਪਕਰਣਾਂ ਦੁਆਰਾ ਅੱਗ

ਲੱਗਣ ਕਾਰਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਨੁਕਸਾਨੇ ਜਾਣ ਦੀਆਂ ਘਟਨਾਵਾਂ ਆਮ ਵਰਤਾਰਾ ਬਣ ਰਿਹਾ ਹੈ। ਅਜਿਹੀਆਂ ਹਿਰਦੇਵੇਦਕ ਘਟਨਾਵਾਂ ਵਿਚ ਪ੍ਰਬੰਧਕੀ ਅਣਗਹਿਲੀ ਹੀ ਮੁੱਖ ਕਾਰਨ ਹੈ। ਮੈਂ ਗੁਰੂ ਘਰਾਂ ਦੇ ਪ੍ਰਬੰਧਕਾਂ ਅਤੇ ਸਮੂਹ ਸੰਗਤ ਨੂੰ ਬੇਨਤੀ ਕਰਦਾ ਹਾਂ ਕਿ ਗੁਰੂ ਘਰਾਂ ਦੀ ਸੁਚੱਜੀ ਸੇਵਾ ਸੰਭਾਲ ਲਈ ਸੁਹਿਰਦ ਪਹੁੰਚ ਅਪਣਾਈਏ ਤਾਂ ਜੋ ਅਜਿਹੀਆਂ ਘਟਨਾਵਾਂ ਨਾ ਵਾਪਰਣ। ਇਹ ਬੇਹੱਦ ਜ਼ਰੂਰੀ ਹੈ। ਅੰਤ ਵਿਚ ਮੈਂ ਸਮੁੱਚੀ ਸੰਗਤ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਹਿਲੇ ਪ੍ਰਕਾਸ਼ ਪੁਰਬ ਦੀ ਹਾਰਦਿਕ ਮੁਬਾਰਕਬਾਦ ਦਿੰਦਾ ਹਾਂ। ■

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌਂ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌਂ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌਂ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

# ਪਾਠਕ ਧਿਆਨ ਦੇਣ

ਸਮੂੰਹ ਸਾਧ ਸੰਗਤ ਨੂੰ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਜਾਂ ਕਬਾੜ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ।

-ਸੰਪਾਦਕ

# ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਸੱਭਿਆਚਾਰਕ ਚੇਤਨਾ

***-ਡਾ. ਜਸਵਿੰਦਰ ਸਿੰਘ***

ਸੱਭਿਆਚਾਰ ਇਕ ਅਜਿਹਾ ਦਰਪਣ ਹੈ, ਜਿਸ ਵਿਚ ਅਸੀਂ ਕਿਸੇ ਕੌਮ ਦੀ ਸਮੁੱਚੀ ਨੁਹਾਰ ਵੇਖ ਸਕਦੇ ਹਾਂ। ਕਿਸੇ ਕੌਮ ਦੀ ਸਮਾਜਿਕ, ਰਾਜਨੀਤਕ, ਆਰਥਿਕ ਤੇ ਮਾਨਸਿਕ ਅਮੀਰੀ ਦਾ ਪ੍ਰਤੀਬਿੰਬ ਉਸ ਦੀ ਸੱਭਿਆਚਾਰਕ ਸਥਿਤੀ ਤੋਂ ਗਿਆਤ ਕਰ ਸਕਦੇ ਹਾਂ। ਸੱਭਿਆਚਾਰ ਮਨੁੱਖ ਜਾਤੀ ਦਾ ਸਮਾਜਕ ਵਿਰਸਾ ਹੈ। ਕਿਸੇ ਵੀ ਸਮਾਜਕ ਸੰਗਠਨ ਦਾ ਅਧਿਐਨ ਕਰਨ ਲਈ ਉਸ ਸਮਾਜ ਦੇ ਸੱਭਿਆਚਾਰ ਨੂੰ ਪੂਰਨ ਦ੍ਰਿਸ਼ਟੀ ਨਾਲ ਵੇਖਣਾ ਪੈਂਦਾ ਹੈ। ਹਰੇਕ ਸਮਾਜ ਵਿਚ ਸਭਿਅਕ ਮਨੁੱਖ ਦੀ ਕਦਰ ਹੁੰਦੀ ਹੈ।

ਸੱਭਿਆਚਾਰ ਦੇ ਸ਼ਬਦੀ ਅਰਥ ਸੱਭਿਆ+ਆਚਾਰ ਹਨ। ਸੱਭਿਆ ਦਾ ਅਰਥ ਹੈ- ਸੁਲਝਇਆ ਹੋਇਆ ਅਤੇ ਆਚਾਰ ਦਾ ਅਰਥ ਹੈ- ਆਚਰਨ, ਭਾਵ ਸੁਲਝਿਆ ਆਚਰਨ ਹੀ ਸੱਭਿਆਚਾਰ ਹੈ। ਹਿੰਦੀ ਭਾਸ਼ਾ ਵਿਚ ਇਸ ਨੂੰ 'ਸੰਸਕ੍ਰਿਤੀ' ਕਿਹਾ ਜਾਂਦਾ ਹੈ। ਸ਼ਬਦ 'ਸੰਸਕ੍ਰਿਤੀ' ਸੁਧਰੀ, ਸੰਵਾਰੀ, ਉਚੇਰੀ, ਅਵਸਥਾ ਵੱਲ ਸੰਕੇਤ ਕਰਦਾ ਹੈ। ਅੰਗਰੇਜ਼ੀ ਭਾਸ਼ਾ ਵਿਚ ਇਸ ਨੂੰ 'ਕਲਚਰ' (Culture) ਕਿਹਾ ਜਾਂਦਾ ਹੈ। ਸ਼ਬਦ 'ਕਲਚਰ' ਪਾਲਣਾ, ਪੋਸ਼ਣਾ ਤੇ ਸਾਧਨਾ ਨਾਲ ਸੰਬੰਧਿਤ ਹੈ। ਹਰ ਸਮਾਜ ਦਾ ਆਪੋ-ਆਪਣਾ ਜੀਵਨ ਢੰਗ ਹੁੰਦਾ ਹੈ, ਜਿਸ ਨੂੰ ਸੱਭਿਆਚਾਰ ਕਿਹਾ ਜਾਂਦਾ ਹੈ। ਸੱਭਿਆਚਾਰ ਉਸ ਸਮਾਜ ਦੇ ਕੰਮ, ਸੋਚ, ਕ੍ਰਿਆ ਤੇ ਭਾਵਨਾ ਨੂੰ ਸਪੱਸ਼ਟ ਕਰਦਾ ਹੈ। ਸੱਭਿਆਚਾਰ ਵਿਕਾਸ ਕਰਦਾ ਹੈ ਅਤੇ ਇਸ ਵਿਕਾਸ ਪਿੱਛੇ ਉਸ ਸਮਾਜ ਦਾ ਹਜ਼ਾਰਾਂ ਸਾਲਾਂ ਦਾ ਇਤਿਹਾਸ ਤੇ ਜੀਵਨ ਤਜ਼ਰਬਾ ਹੁੰਦਾ ਹੈ। ਸਾਨੂੰ ਸੱਭਿਆਚਾਰ ਦੀਆਂ ਕੁਝ ਪਰਿਭਾਸ਼ਾਵਾਂ ਦਾ ਅਧਿਐਨ ਕਰਨਾ ਲਾਭਦਾਇਕ ਸਿੱਧ ਹੋਵੇਗਾ। ਸਭ ਤੋਂ ਪਹਿਲਾਂ ਸਮਾਜ ਵਿਗਿਆਨੀ ਈ.ਬੀ. ਟੇਲਰ ਵੱਲੋਂ ਸੱਭਿਆਚਾਰ ਦੀ ਪਰਿਭਾਸ਼ਾ ਵੇਖਾਂਗੇ:

"ਸੱਭਿਆਚਾਰ ਜਾਂ ਸੱਭਿਅਤਾ ਉਹ ਜਟਿੱਲ ਇਕਾਈ ਹੈ, ਜਿਸ ਵਿਚ ਗਿਆਨ, ਵਿਸ਼ਵਾਸ, ਕਲਾ, ਨੀਤੀ, ਨਿਯਮ, ਰਿਵਾਜ ਅਤੇ ਹੋਰ ਯੋਗਤਾਵਾਂ ਰਹਿੰਦੀਆਂ ਹਨ ਅਤੇ ਸਮਾਜ ਦਾ ਮੈਂਬਰ ਹੋਣ ਦੇ ਨਾਤੇ ਮਨੁੱਖ ਹਮੇਸ਼ਾ ਗ੍ਰਹਿਣ ਕਰਦਾ ਰਹਿੰਦਾ ਹੈ।" ਸੱਭਿਆਚਾਰ, ਗਿਆਨ, ਵਿਸ਼ਵਾਸ, ਕਲਾ, ਨੈਤਿਕਤਾ, ਕਾਨੂੰਨ ਅਤੇ ਰਿਵਾਜਾਂ ਆਦਿ ਦਾ ਸੰਗ੍ਰਹਿ ਹੈ।

ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਸੱਭਿਆਚਾਰਕ ਚੇਤਨਾ ਦੇ ਬਹੁਤ ਸਾਰੇ ਪੱਖ ਮਿਲਦੇ ਹਨ। ਇਨ੍ਹਾਂ ਵਿਚ ਇੱਕ ਪੱਖ ਇਹ ਵੀ ਹੈ ਕਿ ਗੁਰਬਾਣੀ ਜਨ-ਜੀਵਨ ਦੀ ਭਾਸ਼ਾ ਵਿਚ ਰਚੀ ਗਈ ਹੈ। ਗੁਰੂ ਸਾਹਿਬਾਨ ਨੇ ਜਨ-ਭਾਸ਼ਾ ਨੂੰ ਇੱਕ ਵਿਸ਼ੇਸ਼ ਗੌਰਵ ਪ੍ਰਦਾਨ ਕੀਤਾ। ਜਿਸ ਕੌਮ ਨੂੰ ਆਪਣੀ ਭਾਸ਼ਾ ਉੱਤੇ ਮਾਣ ਨਹੀਂ, ਉਹ ਲੋਕ ਜਿਉਂਦੇ ਜਾਗਦੇ ਸੱਭਿਆਚਾਰਕ ਕਦਰਾਂ ਤੋਂ ਸੁੰਞੇ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ **"ਘਰਿ ਘਰਿ ਮੀਆ ਸਭਨਾਂ ਜੀਆਂ ਬੋਲੀ ਅਵਰ ਤੁਮਾਰੀ"** ਕਹਿ ਕੇ ਆਪਣੇ ਸੱਭਿਆਚਾਰਕ ਵਿਰਸੇ ਤੋਂ ਟੁੱਟਣ ਵਾਲਿਆਂ ਨੂੰ ਤੰਬੀਹ (ਨਸੀਹਤ) ਕੀਤੀ ਗਈ ਹੈ। ਇਸ ਨੂੰ ਅਧਰਮ ਦੀ ਅਵਸਥਾ ਕਹਿ ਕੇ ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਇਸ ਤੋਂ ਮੁਕਤ ਹੋਣ ਲਈ ਪਤਿਤਾਂ ਨੂੰ ਸੰਬੋਧਨ ਕੀਤਾ ਹੈ:

*ਖਤ੍ਰੀਆ ਤ ਧਰਮੁ ਛੋਡਿਆ ਮਲੇਛ ਭਾਖਿਆ ਗਹੀ॥*
*ਸ੍ਰਿਸਟਿ ਸਭ ਇਕ ਵਰਨ ਹੋਈ ਧਰਮ ਕੀ ਗਤਿ ਰਹੀ॥* *(ਪੰਨਾ ੬੬੩)*

ਸੱਭਿਆਚਾਰਕ ਚੇਤਨਾ ਲਿਆਉਣ ਲਈ ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਉਸ ਵਕਤ ਪ੍ਰਚਲਿਤ

ਸਾਰੀਆਂ ਸਾਧਨਾ-ਪ੍ਰਣਾਲੀਆਂ ਦੇ ਮੁਖੀਆਂ ਨਾਲ ਸੰਵਾਦ ਸ਼ੁਰੂ ਕੀਤਾ। ਇਸ ਸੰਵਾਦ ਲਈ ਉਨ੍ਹਾਂ ਨੂੰ ਪੰਜਾਬ ਤੋਂ ਬਾਹਰ ਸਾਰੇ ਭਾਰਤ ਵਿਚ ਯਾਤਰਾਵਾਂ ਕਰਨੀਆਂ ਪਈਆਂ। ਗੁਰੂ ਜੀ ਭਾਰਤ ਤੋਂ ਬਾਹਰ ਵੀ ਗਏ। ਮਿਹਰਬਾਨ ਦੇ ਨਾਂ ਨਾਲ ਸਬੰਧਿਤ ਜਨਮ ਸਾਖੀ ਦੀ ਤਾਂ ਸਾਰੀ ਉਸਾਰੀ ਹੀ ਸੰਵਾਦਾਂ ਦੇ ਰੂਪ ਵਿਚ ਹੋਈ ਹੈ। ਸਪੱਸ਼ਟ ਹੈ ਕਿ ਸੱਭਿਆਚਾਰਕ ਚੇਤਨਾ ਪੈਦਾ ਕਰਨ ਲਈ ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਵਿਚਾਰਧਾਰਕ ਸੰਵਾਦ ਦੀ ਵਿਧੀ ਨੂੰ ਅਪਣਾਇਆ। ਉਨ੍ਹਾਂ ਦੀ ਬਾਣੀ ਅਮਲੋਂ ਸੰਵਾਦ ਆਧਾਰਿਤ ਸੱਭਿਆਚਾਰਕ ਚੇਤਨਾ ਦੀ ਕਾਵਿਕ ਅਭਿਵਿਅਕਤੀ ਹੈ।

ਡਾ. ਰਤਨ ਸਿੰਘ ਜੱਗੀ 'ਸਿੱਖ ਪੰਥ ਵਿਸ਼ਵ ਕੋਸ਼' ਵਿਚ ਲਿਖਦੇ ਹਨ ਕਿ, ਸੱਭਿਆਚਾਰਕ ਚੇਤਨਾ ਲਈ ਧਾਰਮਿਕ ਏਕਤਾ ਦੀ ਭਾਵਨਾ ਨੂੰ ਵਿਕਸਿਤ ਕਰਨਾ ਬਹੁਤ ਜ਼ਰੂਰੀ ਹੈ ਅਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਇਸ ਦੀ ਵਿਸਥਾਰ ਸਹਿਤ ਚਰਚਾ ਹੋਈ ਹੈ। ਇੱਥੇ ਧਾਰਮਿਕ ਬਿਰਤੀ ਨੂੰ ਮਾਨਵ-ਧਰਮ ਦਾ ਨਾਂ ਦਿੱਤਾ ਜਾ ਸਕਦਾ ਹੈ। ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਵੇਈਂ ਨਦੀ ਵਿੱਚੋਂ ਬਾਹਰ ਆਉਣ ਉਪਰੰਤ ਸੱਭਿਆਚਾਰਕ ਚੇਤਨਾ ਦਾ ਸੰਵਾਦ ਕਰਨ ਤੋਂ ਪਹਿਲਾਂ ਜੋ ਘੋਸ਼ਣਾ ਕੀਤੀ "ਨਾ ਹਮ ਹਿੰਦੂ ਨ ਮੁਸਲਮਾਨ" ਉਸ ਤੋਂ ਸਪੱਸ਼ਟ ਹੈ ਕਿ ਸਹੀ ਅਰਥਾਂ ਵਿਚ ਨਾ ਕੋਈ ਹਿੰਦੂ ਹੈ ਅਤੇ ਨਾ ਹੀ ਮੁਸਲਮਾਨ, ਕਿਉਂਕਿ ਇਹ ਦੋਵੇਂ ਵਾਸਤਵਿਕ ਧਰਮ ਮਾਰਗ ਤੋਂ ਪਤਿਤ ਹੋ ਚੁੱਕੇ ਹਨ। ਇਨ੍ਹਾਂ ਦੇ ਪਰਸਪਰ ਦਵੰਧ ਨੂੰ ਖਤਮ ਕਰਨ ਲਈ ਇਨ੍ਹਾਂ ਵਿਚ ਸਰਬ-ਸ੍ਰੇਸ਼ਟਤਾ ਦੀ ਭਾਵਨਾ ਦਾ ਖਾਤਮਾ ਕਰਨਾ ਬੜਾ ਜ਼ਰੂਰੀ ਸੀ। ਇਸ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਧਾਰਮਿਕ ਏਕਤਾ ਦੀ ਭਾਵਨਾ ਬੜੀ ਉੱਭਰ ਕੇ ਸਾਹਮਣੇ ਆਈ ਹੈ। ਏਕੁ ਪਿਤਾ ਏਕਸ ਕੇ ਹਮ ਬਾਰਿਕ ਕਹਿ ਕੇ ਸ੍ਰੀ ਗੁਰੂ ਅਰਜਨ ਦੇਵ ਜੀ ਨੇ ਇਸੇ ਬਿਰਤੀ ਨੂੰ ਵਿਕਸਿਤ ਕੀਤਾ ਹੈ।

ਧਰਮ ਸੁਧਾਰ ਵੇਲੇ ਸਮਾਜ ਨੂੰ ਵੱਖ ਨਹੀਂ ਕੀਤਾ ਜਾ ਸਕਦਾ। ਧਰਮ ਅਤੇ ਸਮਾਜ ਵਿਚ ਬਹੁਤ ਡੂੰਘਾ ਸਬੰਧ ਹੈ, ਦੋਵੇਂ ਇਕ-ਦੂਜੇ 'ਤੇ ਆਧਾਰਿਤ ਹੁੰਦੇ ਹਨ। ਇਹੀ ਕਾਰਨ ਹੈ ਕਿ ਜਦੋਂ ਧਰਮ ਅਧੋਮੁਖੀ ਹੁੰਦਾ ਹੈ, ਤਾਂ ਸਮਾਜ ਵਿਚ ਵੀ ਵਿਕਾਰ ਪਸਰ ਜਾਂਦੇ ਹਨ। ਵਿਕਾਰਾਂ ਨੂੰ ਦੂਰ ਕਰਨ ਲਈ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਬਹੁਤ ਬਲ ਦਿੱਤਾ ਗਿਆ ਹੈ। ਗੁਰੂ ਸਹਿਬਾਨ ਨੇ ਸਮਾਜ ਨੂੰ ਇਸ ਸੰਕਟ ਤੋਂ ਕੱਢਣ ਲਈ ਇਕ ਨਵਾਂ ਦ੍ਰਿਸ਼ਟੀਕੋਣ ਦਿੱਤਾ। ਮੱਧਕਾਲ ਦੇ ਲੱਗਭਗ ਸਾਰੇ/ਨਿਰਗੁਣਵਾਦੀ ਸਾਧਕਾਂ ਨੇ ਭਗਤੀ ਦੇ ਖੇਤਰ ਵਿਚ ਜਾਤੀ ਭੇਦ-ਭਾਵ ਨੂੰ ਗੈਰ ਜ਼ਰੂਰੀ ਸਮਝਿਆ, ਗੁਰੂ ਸਹਿਬਾਨ ਦੀ ਵਿਸ਼ੇਸ਼ਤਾ ਇਹ ਰਹੀ ਹੈ ਕਿ ਉਨ੍ਹਾਂ ਨੇ ਵਰਨ ਧਰਮ ਦਾ ਨਿਸੰਗ ਵਿਰੋਧ ਕੀਤਾ। ਉਨ੍ਹਾਂ ਨੇ ਆਪਣੇ-ਆਪ ਨੂੰ ਸਭ ਤੋਂ ਨੀਵਾਂ ਮੰਨ ਕੇ ਨੀਚਾਂ ਦੀ ਸੰਗਤ ਵਿਚ ਰਹਿਣਾ ਉੱਚਿਤ ਸਮਝਿਆ:

*ਨੀਚਾ ਅੰਦਰਿ ਨੀਚ ਜਾਤਿ ਨੀਚੀ ਹੂ ਅਤਿ ਨੀਚੁ॥*
*ਨਾਨਕ ਤਿਨ ਕੈ ਸੰਗਿ ਸਾਥਿ ਵਡਿਆ ਸਿਉ ਕਿਆ ਰੀਸ॥* *(ਪੰਨਾ ੧੫)*

ਸ੍ਰੀ ਗੁਰੂ ਗ੍ਰੰਥ ਸਾਹਿਬ ਦਾ ਕੇਂਦਰ ਬਿੰਦੂ ਮਨੁੱਖ ਹੈ, ਜਾਤ ਜਾਂ ਲੱਛਣ ਨਹੀਂ। ਇਸ ਲਈ ਸਭ ਵਿਚ ਇੱਕ ਹੀ ਪਰਮਸੱਤਾ ਦੀ ਜੋਤ ਦਾ ਦਰਸ਼ਨ ਕਰਨ ਵਿਚ ਸਮਰੱਥ ਬਾਣੀਕਾਰਾਂ ਨੇ ਜਾਤ-ਪਾਤ ਨੂੰ ਗੈਰ-ਜ਼ਰੂਰੀ ਹੀ ਦਰਸਾਇਆ ਹੈ। ਜਾਤੀਵਾਦ 'ਤੇ ਚੋਟ ਕਰਦਿਆਂ ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਫੁਰਮਾਇਆ ਹੈ:

*ਸਾ ਜਾਤਿ ਸਾ ਪਤਿ ਹੈ ਜੇਹੇ ਕਰਮ ਕਮਾਇ॥* *(ਪੰਨਾ ੧੩੩੦)*

ਕਿਸੇ ਦੇਸ਼, ਕੌਮ, ਸਮਾਜ ਤੇ ਸੱਭਿਆਚਾਰ ਦੇ ਅਧਿਐਨ ਦੇ ਸਮੇਂ ਉੱਥੋਂ ਦੀਆਂ ਇਸਤਰੀਆਂ ਦੀ ਦਸ਼ਾ, ਸਥਿਤੀ ਤੇ ਸਥਾਨ ਬੜਾ ਹੀ ਮਹੱਤਵਪੂਰਨ ਪਹਿਲੂ ਹੈ। ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਮਨੁੱਖ ਜਾਮੇ ਨੂੰ ਚੌਰਾਸੀ ਲੱਖ ਜੂਨੀਆਂ ਤੋਂ ਸਰਬ ਸ੍ਰੇਸ਼ਟ ਸਵੀਕਾਰਇਆ ਗਿਆ ਹੈ ਅਤੇ ਇਸ ਵਿਚ ਇਸਤਰੀ

ਤੇ ਮਰਦ ਦੋਵੇਂ ਸ਼ਾਮਲ ਹਨ। ਸ੍ਰੀ ਗੁਰੂ ਨਾਨਕ ਸਾਹਿਬ ਵੱਲੋਂ **"ਸੋ ਕਿਉ ਮੰਦਾ ਆਖੀਐ ਜਿਤੁ ਜੰਮਹਿ ਰਾਜਾਨ"** ਦਾ ਫ਼ੁਰਮਾਨ ਸਮਕਾਲੀ ਸੱਭਿਆਚਾਰ ਵਿਚ ਇਸਤਰੀ ਦੀ ਦਸ਼ਾ ਬਾਰੇ ਕੋਈ ਭਰਮ-ਭੁਲੇਖਾ ਨਹੀਂ ਰਹਿਣ ਦਿੰਦਾ। ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਆਸ਼ਰਮ-ਧਰਮ ਦੇ ਰੂਪ ਦੀ ਨਿਖੇਧੀ ਕੀਤੀ ਗਈ ਹੈ। ਅਨੇਕ ਪ੍ਰਕਾਰ ਦੇ ਸਾਧੂਆਂ, ਜੋਗੀਆਂ ਅਤੇ ਸੰਨਿਆਸੀਆਂ ਦੀ ਸਥਿਤੀ ਨੂੰ ਬੜੀ ਗੰਭੀਰਤਾ ਨਾਲ ਸਪੱਸ਼ਟ ਕਰਦਿਆਂ ਗ੍ਰਿਹਸਥ ਧਰਮ ਨੂੰ ਹੀ ਸ੍ਰੇਸ਼ਟ ਦੱਸਿਆ ਹੈ। ਗ੍ਰਿਹਸਥ ਆਸ਼ਰਮ ਦਾ ਰੂਪ ਸੁਖਾਵਾਂ ਤਦ ਹੀ ਬਣਦਾ ਹੈ ਜੇਕਰ ਇਸਤਰੀ ਨੂੰ ਪੂਰਾ ਗੌਰਵ ਤੇ ਮਾਣ-ਸਨਮਾਨ ਦਿੱਤਾ ਜਾਏ। ਅਸਲ ਵਿਚ ਕਿਸੇ ਦੇਸ਼ ਜਾਂ ਕੌਮ ਦੇ ਸੱਭਿਆਚਾਰ ਦਾ ਅਨੁਮਾਨ ਉਸ ਵਿਚਲੀ ਇਸਤਰੀ ਦੀ ਸਮਾਜਿਕ ਸਥਿਤੀ ਤੋਂ ਹੀ ਲਗਾਇਆ ਜਾ ਸਕਦਾ ਹੈ। ਇਸੇ ਕਾਰਨ ਹੀ ਇਸਤਰੀ ਦੀ ਸਥਿਤੀ ਸਦਾ ਵਿਚਾਰਸ਼ੀਲ ਸਮਾਜ ਦੀ ਚਿੰਤਾ ਦਾ ਅਵੱਸ਼ਕ ਵਿਸ਼ਾ ਰਿਹਾ ਹੈ। ਮੱਧਕਾਲ ਵਿਚ ਭਾਰਤੀ ਨਾਰੀ ਦਾ ਪੁਰਾਤਨ ਗੌਰਵ ਖ਼ਤਮ ਹੋ ਚੁਕਿਆ ਸੀ। ਉਸ ਨੂੰ ਪਾਪਮਈ ਅਤੇ ਨਾਰਕੀ ਸਮਝਿਆ ਜਾਂਦਾ ਸੀ। ਗੁਰੂ ਜੀ ਨੇ ਇਸ ਸਮਾਜਿਕ ਅਨਿਆਂ ਦਾ ਘੋਰ ਅਤੇ ਕਠੋਰ ਵਿਰੋਧ ਕੀਤਾ ਅਤੇ ਨਾਰੀ ਦੇ ਗੌਰਵ ਨੂੰ ਸਹੀ ਪਰਿਪੇਖ ਵਿਚ ਸਮਝਣ ਲਈ 'ਆਸਾ ਦੀ ਵਾਰ' ਵਿਚ ਉਪਦੇਸ਼ ਦਿੱਤਾ ਹੈ। ਸ੍ਰੀ ਗੁਰੂ ਅਮਰਦਾਸ ਜੀ ਨੇ ਸਤੀ ਪ੍ਰਥਾ ਦਾ ਵਿਰੋਧ ਕਰ ਕੇ ਅਸਲ ਸਤੀ ਦਾ ਚਿੱਤਰ ਪੇਸ਼ ਕੀਤਾ:

*ਸਤੀਆ ਏਹਿ ਨ ਆਖੀਅਨਿ ਜੋ ਮੜਿਆ ਲਗਿ ਜਲੰਨ੍ਹਿ॥*
*ਨਾਨਕ ਸਤੀਆ ਜਾਣੀਅਨ੍ਹਿ ਜਿ ਬਿਰਹੇ ਚੋਟ ਮਰੰਨ੍ਹਿ॥*
*॥ਮ:੩॥ ਭੀ ਸੋ ਸਤੀਆ ਜਾਣੀਅਨਿ ਸੀਲ ਸੰਤੋਖਿ ਰਹੰਨ੍ਹਿ॥*
*ਸੇਵਨਿ ਸਾਈ ਆਪਣਾ ਨਿਤ ਉਠਿ ਸੰਮ੍ਹਾਲੰਨ੍ਹਿ॥* *(ਪੰਨਾ ੭੮੭)*

ਗ੍ਰਿਹਸਥ ਧਰਮ ਦੀ ਪਾਲਣਾ ਕਰਨਾ ਸ੍ਰੀ ਗੁਰੂ ਗ੍ਰੰਥ ਸਾਹਿਬ ਅਨੁਸਾਰ ਬਹੁਤ ਜ਼ਰੂਰੀ ਹੈ। ਕਿਰਤ ਕਰ ਕੇ ਪੇਟ ਭਰਨਾ ਅਤੇ ਦੂਜਿਆਂ ਉੱਤੇ ਨਿਰਭਰ ਨਾ ਕਰਨਾ ਇਕ ਸਮਾਜਿਕ ਜ਼ਿੰਮੇਵਾਰੀ ਹੈ। ਗੁਰਬਾਣੀ ਮਨੁੱਖ ਨੂੰ ਇਸ ਜ਼ਿੰਮੇਵਾਰੀ ਪ੍ਰਤੀ ਸੁਚੇਤ ਕਰਦੀ ਹੈ। ਗੁਰਮਤਿ ਕਿਰਤ ਕਰਨ, ਵੰਡ ਛਕਣ ਅਤੇ ਨਾਮ ਜਪਣ ਨੂੰ ਅਹਿਮੀਅਤ ਦਿੰਦੀ ਹੈ।

*ਘਾਲਿ ਖਾਇ ਕਿਛੁ ਹਥਹੁ ਦੇਇ॥*
*ਨਾਨਕ ਰਾਹੁ ਪਛਾਣਹਿ ਸੇਇ॥* *(ਪੰਨਾ ੧੨੪੫)*

ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਵਹਿਮਾਂ, ਭਰਮਾਂ ਤੇ ਪਖੰਡਾਂ ਆਦਿ ਦਾ ਬੜੀ ਦ੍ਰਿੜ੍ਹਤਾ ਨਾਲ ਖੰਡਨ ਕੀਤਾ ਗਿਆ ਹੈ, ਕਿਉਂਕਿ ਇਹ ਮਨੁੱਖਤਾ ਦੇ ਸੁਖਾਵੇਂ ਵਿਕਾਸ ਵਿਚ ਰੁਕਾਵਟ ਹਨ। ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਜੰਞੂ ਪਾਉਣ ਦੀ ਪ੍ਰਥਾ ਦੇ ਰੂੜ ਰੂਪ ਦਾ ਵਿਰੋਧ ਕਰਦਿਆਂ ਜੰਞੂ ਦੇ ਭਾਵੀਕ੍ਰਿਤ ਰੂਪ ਨੂੰ ਸਪਸ਼ਟ ਕੀਤਾ ਗਿਆ ਹੈ:

*ਦਇਆ ਕਪਾਹ ਸੰਤੋਖੁ ਸੂਤੁ ਜਤੁ ਗੰਢੀ ਸਤੁ ਵਟੁ॥*
*ਏਹੁ ਜਨੇਊ ਜੀਅ ਕਾ ਹਈ ਤ ਪਾਡੇ ਘਤੁ॥*
*ਨਾ ਏਹੁ ਤੁਟੈ ਨ ਮਲੁ ਲਗੈ ਨਾ ਏਹੁ ਜਲੈ ਨ ਜਾਇ॥*
*ਧੰਨੁ ਸੁ ਮਾਣਸ ਨਾਨਕਾ ਜੋ ਗਲਿ ਚਲੇ ਪਾਇ॥* *(ਪੰਨਾ ੪੭੧)*

ਇਸ ਤੋਂ ਇਲਾਵਾ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਲੋਕ ਕਾਵਿ ਰੂਪਾਂ, ਲੌਕਿਕ ਬਿੰਬਾਂ ਅਤੇ ਉਪਮਾਨਾਂ ਰਾਹੀਂ ਗੁਰੂ ਸਹਿਬਾਨ ਨੇ ਸਰਬੱਤ੍ਰ ਲੌਕਿਕ ਸੱਭਿਆਚਾਰ ਦਾ ਵਾਤਾਵਰਨ ਸਿਰਜਿਆ ਹੈ। ਆਪਣੇ ਰਹਿਣ-ਸਹਿਣ ਦੇ ਢੰਗਾਂ ਨੂੰ ਤਿਆਗ ਕੇ ਵਿਦੇਸ਼ੀ ਸੱਭਿਆਚਾਰ ਨੂੰ ਅਪਣਾਉਣ ਵਾਲਿਆਂ ਵੱਲ ਵੀ ਗੁਰਬਾਣੀ ਵਿਚ ਸੰਕੇਤ ਮਿਲਦੇ ਹਨ।

*ਨੀਲ ਬਸਤ੍ਰ ਲੇ ਕਪੜੇ ਪਹਿਰੇ ਤੁਰਕ ਪਠਾਣੀ ਅਮਲੁ ਕੀਆ॥ (ਪੰਨਾ ੪੭੦)*

ਆਪਣੇ ਸੱਭਿਆਚਾਰ ਨੂੰ ਛੱਡ ਕੇ ਵਿਦੇਸ਼ੀ ਸੱਭਿਆਚਾਰ ਨੂੰ ਅਪਣਾਉਣ ਵਾਲੇ ਸ੍ਰੀ ਗੁਰੂ ਗ੍ਰੰਥ ਸਾਹਿਬ ਅਨੁਸਾਰ ਭ੍ਰਸ਼ਟ ਹਨ।

ਸਪੱਸ਼ਟ ਹੈ ਕਿ ਸੱਭਿਆਚਾਰਕ ਚੇਤਨ ਦਾ ਮੂਲ ਸਰੋਤ ਸ੍ਰੀ ਗੁਰੂ ਗ੍ਰੰਥ ਸਾਹਿਬ ਹੈ। ਇਸ ਵਿਚ ਯੁੱਗ-ਪੁਰਸ਼ਾਂ ਦੀ ਧਰਮ-ਸਾਧਨਾ ਦਾ ਅਨੁਭਵ ਸੰਜੋਇਆ ਹੋਇਆ ਹੈ। ਜਿਨ੍ਹਾਂ ਨੇ ਯੁੱਗ ਦੀ ਨੁਹਾਰ ਬਦਲੀ ਹੈ ਅਤੇ ਸੱਭਿਆਚਾਰ ਦੇ ਅਧੋਮੁਖੀ ਰੂਪ ਨੂੰ ਨਵੀਂ ਚੇਤਨਾ ਪ੍ਰਦਾਨ ਕੀਤੀ ਹੈ। ਫਲਸਰੂਪ ਮਨੁੱਖਤਾ ਦਾ ਕਲਿਆਣ-ਮਾਰਗ ਮੋਕਲਾ ਹੋਇਆ ਹੈ। ਅਸਲ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚਲੀ ਸੱਭਿਆਚਾਰਕ ਚੇਤਨਾ ਮਾਨਵ ਕਲਿਆਣ ਦਾ ਅਹਿਸਾਸ ਪੈਦਾ ਕਰਦੀ ਹੈ ਅਤੇ ਨੈਤਿਕਤਾ ਦਾ ਆਦਰਸ਼ ਸਿਰਜਦੀ ਹੈ।

(ਸਤੰਬਰ ੨੦੧੭ ਦੇ ਗੁਰਮਤਿ ਪ੍ਰਕਾਸ਼ ਵਿਚੋਂ ਧੰਨਵਾਦ ਸਹਿਤ)

**ਫ਼ਾਰਮ IV ਰੂਲ ੮**

| | |
|---|---|
| ੧ ਛਪਣ ਦਾ ਅਸਥਾਨ | ਸ੍ਰੀ ਅੰਮ੍ਰਿਤਸਰ |
| ੨ ਛਪਣ ਦਾ ਸਮਾਂ | ਹਰ ਮਹੀਨੇ ਦੀ ੧੫-੧੬ ਤਾਰੀਖ |
| ੩ ਮੁਦ੍ਰਕ ਦਾ ਨਾਂ | ਮਨਜੀਤ ਸਿੰਘ |
| ਕੌਮੀਅਤ | ਭਾਰਤੀ |
| ਪਤਾ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |
| ੪ ਪ੍ਰਕਾਸ਼ਕ ਦਾ ਨਾਂ | ਮਨਜੀਤ ਸਿੰਘ |
| ਕੌਮੀਅਤ | ਭਾਰਤੀ |
| ਪਤਾ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |
| ੫ ਸੰਪਾਦਕ | ਮਨਜੀਤ ਸਿੰਘ |
| ਕੌਮੀਅਤ | ਭਾਰਤੀ |
| ਪਤਾ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |
| ੬ ਮਾਲਕ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ। |

ਮੈਂ ਮਨਜੀਤ ਸਿੰਘ ਸੰਪਾਦਕ, ਘੋਸ਼ਣਾ ਕਰਦਾ ਹਾਂ ਕਿ ਜਿਥੋਂ ਤਕ ਮੈਨੂੰ ਪਤਾ ਹੈ, ਉਪਰ ਦਿੱਤੀ ਜਾਣਕਾਰੀ ਸਹੀ ਹੈ।

ਸਹੀ/-ਮਨਜੀਤ ਸਿੰਘ

# ਕਰੋਨਾ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਸਿੱਖੀ ਪ੍ਰਚਾਰ ਲਈ ਸੰਚਾਰ ਸਾਧਨਾਂ ਦੀ ਵਰਤੋਂ

*-ਸ. ਤਲਵਿੰਦਰ ਸਿੰਘ ਬੁੱਟਰ**

ਕਿਸੇ ਵੀ ਧਰਮ ਦੇ ਇਤਿਹਾਸ, ਵਿਰਾਸਤ, ਕਦਰਾਂ-ਕੀਮਤਾਂ, ਰਵਾਇਤਾਂ ਅਤੇ ਫ਼ਲਸਫ਼ੇ ਦੇ ਪ੍ਰਚਾਰ ਤੋਂ ਬਿਨਾਂ ਧਰਮ ਦਾ ਪ੍ਰਸਾਰ ਨਹੀਂ ਹੋ ਸਕਦਾ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਚਾਰ ਉਦਾਸੀਆਂ ਦੇ ਰੂਪ ਵਿਚ ੩੦ ਮੁਲਕਾਂ ਵਿਚ ੪੮ ਹਜ਼ਾਰ ਮੀਲ ਪੈਦਲ ਸਫ਼ਰ ਕਰਕੇ ਮਰ ਚੁੱਕੀ ਮਨੁੱਖਤਾ ਨੂੰ ਧਰਮ ਦੇ ਪ੍ਰਚਾਰ ਰਾਹੀਂ ਹੀ ਜਗਾਇਆ ਸੀ। ਸ੍ਰੀ ਗੁਰੂ ਅੰਗਦ ਦੇਵ ਜੀ ਨੇ ਖਡੂਰ ਸਾਹਿਬ ਵਿਖੇ ਬੈਠ ਕੇ ਸਿੱਖੀ ਦੀਆਂ ਜੜ੍ਹਾਂ ਮਜ਼ਬੂਤ ਕੀਤੀਆਂ। ਗੁਰਮੁਖੀ ਬੋਲੀ ਦਾ ਪ੍ਰਸਾਰ ਅਤੇ ਮੱਲ ਅਖਾੜੇ ਲਗਾ ਕੇ ਸਿੱਖਾਂ ਵਿਚ ਸਰੀਰਕ ਅਰੋਗਤਾ ਦੀ ਮਹਾਨਤਾ ਉਜਾਗਰ ਕੀਤੀ। ਸ੍ਰੀ ਗੁਰੂ ਅਮਰਦਾਸ ਜੀ ਨੇ ੨੨ ਮੰਜੀਆਂ ਅਤੇ ੫੨ ਪੀੜ੍ਹੇ ਥਾਪ ਕੇ ਸੁਚਾਰੂ ਅਤੇ ਸਮਕਾਲੀ ਸਮਾਜਿਕ ਸੁਧਾਰਾਂ ਨਾਲ ਧਰਮ ਪ੍ਰਚਾਰ ਨੂੰ ਸੰਸਥਾਗਤ ਰੂਪ ਦਿੱਤਾ ਸੀ। ਸ੍ਰੀ ਗੁਰੂ ਰਾਮਦਾਸ ਜੀ ਨੇ ਸਿੱਖੀ ਦੇ ਪ੍ਰਚਾਰ ਲਈ ਮਸੰਦ ਪ੍ਰਥਾ ਆਰੰਭ ਕੀਤੀ ਅਤੇ ਗ਼ਰੀਬਾਂ/ਲੋੜਵੰਦਾਂ ਦੀ ਸਹਾਇਤਾ ਲਈ ਦਸਵੰਧ ਪਰੰਪਰਾ ਨੂੰ ਮਜ਼ਬੂਤ ਕੀਤਾ। ਇਸੇ ਤਰ੍ਹਾਂ ਸ੍ਰੀ ਗੁਰੂ ਅਰਜਨ ਦੇਵ ਜੀ, ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ, ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਅਤੇ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੇ ਵੀ ਸ੍ਰੀ ਗੁਰੂ ਨਾਨਕ ਦੇਵ ਜੀ ਵਲੋਂ ਆਰੰਭ ਕੀਤੇ ਸੱਚ-ਧਰਮ ਦੇ ਪ੍ਰਚਾਰ ਦੀ ਲਹਿਰ ਨੂੰ ਨਿਰੰਤਰ ਜਾਰੀ ਰੱਖਿਆ। ਸ੍ਰੀ ਗੁਰੂ ਤੇਗ਼ ਬਹਾਦਰ ਜੀ ਧਰਮ ਪ੍ਰਚਾਰ ਫੇਰੀਆਂ ਲਈ ਮਾਲਵਾ, ਹਰਿਆਣਾ, ਉੱਤਰ ਪ੍ਰਦੇਸ਼, ਬਿਹਾਰ, ਆਸਾਮ, ਬੰਗਾਲ ਅਤੇ ਢਾਕਾ (ਬੰਗਲਾਦੇਸ਼) ਆਦਿ ਤੱਕ ਗਏ। ਦਸਮ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਜ਼ਿਆਦਾਤਰ ਜੀਵਨ ਭਾਵੇਂ ਜਬਰ-ਜ਼ੁਲਮ ਦੇ ਖ਼ਿਲਾਫ਼ ਜੰਗਾਂ-ਯੁੱਧਾਂ ਵਿਚ ਰਿਹਾ ਪਰ ਗੁਰੂ ਸਾਹਿਬ ਨੇ ਧਰਮ ਪ੍ਰਚਾਰ ਵੱਲ ਕਿਸੇ ਤਰ੍ਹਾਂ ਦੀ ਖੜੋਤ ਨਹੀਂ ਆਉਣ ਦਿੱਤੀ।

ਮਹਾਰਾਜਾ ਰਣਜੀਤ ਸਿੰਘ ਦੇ ਖ਼ਾਲਸਾ ਰਾਜ ਦੇ ਪਤਨ ਤੋਂ ਬਾਅਦ ਇਕ ਸਮਾਂ ਇਹੋ ਜਿਹਾ ਵੀ ਆਇਆ ਕਿ ਜਦੋਂ ਸਿੱਖਾਂ ਦੀ ਗਿਣਤੀ ਲੱਖਾਂ ਤੋਂ ਘੱਟ ਕੇ ਹਜ਼ਾਰਾਂ ਵਿਚ ਰਹਿ ਗਈ। ਸਿੱਖ ਨੌਜਵਾਨਾਂ 'ਤੇ ਇਸਾਈ ਮਿਸ਼ਨਰੀਆਂ ਦਾ ਪ੍ਰਭਾਵ ਤੇਜ਼ੀ ਨਾਲ ਵੱਧਣ ਲੱਗਾ ਸੀ। ਆਰੀਆ ਸਮਾਜੀ ਲਹਿਰ ਨੇ ਵੀ ਜ਼ੋਰ ਫੜ ਲਿਆ। ਅੰਗਰੇਜ਼ਾਂ ਨੇ ਇਹ ਸੋਚ ਕੇ ਸਿੱਖਾਂ ਦੀਆਂ ਤਸਵੀਰਾਂ ਤੱਕ ਬਣਾ ਦਿੱਤੀਆਂ ਕਿ ਸਿੱਖ ਤਾਂ ਹੁਣ ਸਿਰਫ਼ ਇਤਿਹਾਸ ਦਾ ਹਿੱਸਾ ਬਣ ਜਾਣਗੇ। ਉਸ ਵੇਲੇ ਗੰਭੀਰ ਸਥਿਤੀ ਨੂੰ ਵੇਖਦਿਆਂ ਪੰਥ ਦਰਦੀ ਸਿੱਖਾਂ ਨੇ ਸਿੰਘ ਸਭਾ ਲਹਿਰ ਦਾ ਆਗਾਜ਼ ਕੀਤਾ ਅਤੇ ਧਰਮ ਦੇ ਨਾਲ-ਨਾਲ ਸਿੱਖ ਸਮਾਜ ਅੰਦਰ ਸਿੱਖਿਆ ਦੇ ਪ੍ਰਸਾਰ ਤੇ ਸਮਾਜਿਕ ਬੁਰਾਈਆਂ ਨੂੰ ਦੂਰ ਕਰਨ 'ਤੇ ਵਿਸ਼ੇਸ਼ ਜ਼ੋਰ ਦਿੱਤਾ। ਮੁੜ ਹਜ਼ਾਰਾਂ ਤੋਂ ਸਿੱਖਾਂ ਦੀ ਗਿਣਤੀ ਲੱਖਾਂ ਵਿਚ ਹੋ ਗਈ। ਗੁਰਦੁਆਰਾ ਸੁਧਾਰ ਲਹਿਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਅਤੇ ਸ਼੍ਰੋਮਣੀ ਅਕਾਲੀ ਦਲ ਵੀ ਪੰਥਕ ਚੇਤਨਾ ਦੀ ਦੇਣ ਸਨ।

ਬੇਸ਼ੱਕ ਪਿਛਲੇ ਸਮੇਂ ਦੌਰਾਨ ਸਿੱਖ ਧਰਮ ਦੇ ਪ੍ਰਚਾਰ ਲਈ ਸਿੱਖ ਸੰਪਰਦਾਵਾਂ, ਜਥੇਬੰਦੀਆਂ, ਸਭਾ-ਸੁਸਾਇਟੀਆਂ ਤੋਂ ਇਲਾਵਾ ਸਿਰਮੌਰ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਵਲੋਂ ਲਗਾਤਾਰ ਧਰਮ ਪ੍ਰਚਾਰ ਲਈ

**ਸ਼ਹੀਦ ਬਾਬਾ ਦੀਪ ਸਿੰਘ ਕਲੋਨੀ, ਸ੍ਰੀ ਦਸਮੇਸ਼ ਅਕੈਡਮੀ ਰੋਡ, ਸ੍ਰੀ ਅਨੰਦਪੁਰ ਸਾਹਿਬ।*

ਯਤਨ ਕੀਤੇ ਜਾਂਦੇ ਰਹੇ ਹਨ ਪਰ ਧਰਮ ਪ੍ਰਚਾਰ ਨੂੰ ਸਮਕਾਲੀ ਪ੍ਰਸੰਗ ਨਾਲ ਜੋੜ ਕੇ ਲੋਕਾਂ ਤੱਕ ਸਹੀ ਪਹੁੰਚ ਲਈ ਸਮੇਂ-ਸਮੇਂ ਬਦਲਦੀਆਂ ਤਕਨੀਕਾਂ ਦੀਆਂ ਦਾ ਸਹਾਰਾ ਵੀ ਜ਼ਰੂਰੀ ਹੁੰਦਾ ਹੈ।

ਆਧੁਨਿਕ ਯੁੱਗ 'ਚ ਮਨੁੱਖੀ ਜੀਵਨ ਦੇ ਹਰ ਖ਼ੇਤਰ 'ਚ ਡਿਜੀਟਲ ਮੀਡੀਆ, ਸ਼ੋਸ਼ਲ ਮੀਡੀਆ, ਇੰਟਰਨੈੱਟ ਅਤੇ ਸਕਰੀਨ ਮੀਡੀਆ ਨੇ ਅਹਿਮ ਥਾਂ ਬਣਾ ਲਈ ਹੈ। ਧਰਮ ਪ੍ਰਚਾਰ ਦੇ ਖ਼ੇਤਰ 'ਚ ਵੀ ਇਸ ਦੀ ਅਹਿਮੀਅਤ ਨੂੰ ਮਹਿਸੂਸ ਕਰਦਿਆਂ ਸ਼੍ਰੋਮਣੀ ਕਮੇਟੀ ਪਿਛਲੇ ਸਮੇਂ ਦੌਰਾਨ ਲਗਾਤਾਰ ਨਵੇਂ-ਨਵੇਂ ਸੰਚਾਰ ਸਾਧਨਾਂ ਦੀ ਵਰਤੋਂ ਧਰਮ ਪ੍ਰਚਾਰ ਵਾਸਤੇ ਕਰਦੀ ਰਹੀ ਹੈ ਪਰ ਪਿਛਲੇ ਮਾਰਚ ਮਹੀਨੇ ਦੌਰਾਨ ਵਿਸ਼ਵ-ਵਿਆਪੀ ਕਰੋਨਾ ਵਾਇਰਸ ਦੀ ਮਹਾਂਮਾਰੀ ਕਾਰਨ ਤਾਲਾਬੰਦੀ ਦੇ ਹਾਲਾਤਾਂ 'ਚ ਪੈਦਾ ਹੋਈ ਗੰਭੀਰ ਸਥਿਤੀ ਵਿਚ ਧਰਮ ਪ੍ਰਚਾਰ ਦੀ ਲਹਿਰ ਨੂੰ ਨਿਰੰਤਰ ਜਾਰੀ ਰੱਖਣ ਲਈ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੇ ਦਿਸ਼ਾ-ਨਿਰਦੇਸ਼ਾਂ ਅਤੇ ਧਰਮ ਪ੍ਰਚਾਰ ਕਮੇਟੀ ਵੱਲੋਂ ਸਮੇਂ ਦਾ ਸਦਉਪਯੋਗ ਕਰਦਿਆਂ ਸੰਚਾਰ ਸਾਧਨਾਂ ਦੀ ਵਰਤੋਂ ਕਰਦਿਆਂ ਆਨਲਾਈਨ ਵਿਧੀ ਰਾਹੀਂ ਧਰਮ ਪ੍ਰਚਾਰ ਦੀ ਪਹਿਲ ਸਾਰਥਿਕ ਸਾਬਤ ਹੋਈ ਹੈ। ਇਸ ਤਹਿਤ ਪੰਜਾਬ ਦੇ ਤਿੰਨ ਜੋਨਾਂ; ਮਾਝਾ, ਦੁਆਬਾ ਅਤੇ ਮਾਲਵਾ ਤੋਂ ਇਲਾਵਾ ਸਿੱਖ ਮਿਸ਼ਨ ਹਾਪੁੜ (ਉੱਤਰ ਪ੍ਰਦੇਸ਼), ਸਿੱਖ ਮਿਸ਼ਨ ਹਿਮਾਚਲ ਪ੍ਰਦੇਸ਼, ਸਿੱਖ ਮਿਸ਼ਨ ਦਿੱਲੀ, ਸਿੱਖ ਮਿਸ਼ਨ ਛੱਤੀਸਗੜ੍ਹ, ਸਿੱਖ ਮਿਸ਼ਨ ਰਾਜਸਥਾਨ, ਸਿੱਖ ਮਿਸ਼ਨ ਕਲਕੱਤਾ, ਸਿੱਖ ਮਿਸ਼ਨ ਆਂਧਰਾ ਪ੍ਰਦੇਸ਼, ਸਿੱਖ ਮਿਸ਼ਨ ਗੁਜਰਾਤ ਅਤੇ ਸਿੱਖ ਮਿਸ਼ਨ ਮੱਧ ਪ੍ਰਦੇਸ਼ ਦੇ ਸਿੱਖ ਵਿਦਿਆਰਥੀਆਂ ਨਾਲ ਰਾਬਤਾ ਬਣਾਉਣ ਲਈ 'ਜ਼ੂਮ ਐਪ' ਰਾਹੀਂ ਜਿੱਥੇ ਗੁਰਮਤਿ ਕਲਾਸਾਂ ਲਗਾਈਆਂ, ਉਥੇ ਵੈਬੀਨਾਰ, ਕਵੀ ਦਰਬਾਰ, ਢਾਡੀ ਦਰਬਾਰ, ਇੰਟਰਨੈਸ਼ਨਲ ਸੁੰਦਰ ਦਸਤਾਰ ਮੁਕਾਬਲੇ, ਭਾਸ਼ਨ ਮੁਕਾਬਲੇ, ਗੱਤਕਾ ਮੁਕਾਬਲੇ, ਸਿਫ਼ਤਿ ਸਾਲਾਹ ਮੁਕਾਬਲੇ, ਸਿੱਖ ਸ਼ਖ਼ਸੀਅਤ ਵਿਕਾਸ ਕੈਂਪ ਆਦਿ 'ਜ਼ੂਮ ਐਪ' ਰਾਹੀਂ ਲਗਾ ਕੇ ਆਨਲਾਈਨ ਵਿਧੀ ਦੁਆਰਾ ਸਿੱਖ ਵਿਦਿਆਰਥੀਆਂ ਨਾਲ ਰਾਬਤਾ ਬਣਾਉਣ 'ਚ ਸਫਲਤਾ ਹਾਸਲ ਕੀਤੀ ਗਈ। ਦੇਸ਼-ਵਿਦੇਸ਼ 'ਚ 'ਜ਼ੂਮ ਐਪ' ਰਾਹੀਂ ਤਾਲਾਬੰਦੀ ਦੌਰਾਨ 20 ਹਜ਼ਾਰ ਤੋਂ ਵੱਧ ਵਿਦਿਆਰਥੀਆਂ ਨੇ ਹਿੱਸਾ ਲਿਆ। ਆਨਲਾਈਨ ਕਲਾਸਾਂ ਰਾਹੀਂ ਸ਼੍ਰੋਮਣੀ ਕਮੇਟੀ ਦੇ ਪੌਣੇ ਤਿੰਨ ਸੌ ਤੋਂ ਵੱਧ ਪ੍ਰਚਾਰਕਾਂ ਨੇ ਵਿਦਿਆਰਥੀਆਂ ਨੂੰ ਨਿੱਤਨੇਮ ਦੀ ਸੰਥਿਆ ਦਿੱਤੀ, ਜਿਸ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਾਬਕਾ ਜਥੇਦਾਰ ਅਤੇ ਗੁਰਬਾਣੀ ਦੇ ਮਹਾਨ ਵਿਦਵਾਨ ਗਿਆਨੀ ਜੋਗਿੰਦਰ ਸਿੰਘ ਵੇਦਾਂਤੀ ਅਤੇ ਗਿਆਨੀ ਪਰਮਿੰਦਰ ਸਿੰਘ ਪ੍ਰਚਾਰਕ ਧਰਮ ਪ੍ਰਚਾਰ ਕਮੇਟੀ ਨੇ ਜਪੁਜੀ ਸਾਹਿਬ, ਜਾਪੁ ਸਾਹਿਬ, ਤ੍ਵਪ੍ਰਸਾਦਿ ਸਵਈਏ, ਚੌਪਈ ਸਾਹਿਬ, ਅਨੰਦ ਸਾਹਿਬ, ਰਹਿਰਾਸ ਸਾਹਿਬ ਅਤੇ ਸੋਹਿਲਾ ਸਾਹਿਬ ਦੀ ਸੰਥਿਆ ਕਰਵਾਈ। ਜ਼ੂਮ ਐਪ ਰਾਹੀਂ ਪੰਜਾਬ ਤੇ ਪੰਜਾਬ ਤੋਂ ਬਾਹਰ ਦੂਰ-ਦੁਰਾਡੇ ਦੇ ਇਲਾਕਿਆਂ 'ਚ ਬੈਠੇ ਵਿਦਿਆਰਥੀਆਂ ਨਾਲ ਰਾਬਤੇ ਦੌਰਾਨ ਪ੍ਰਚਾਰਕਾਂ ਨੇ ਗੁਰਬਾਣੀ, ਗੁਰ-ਇਤਿਹਾਸ ਅਤੇ ਸਿੱਖ ਰਹਿਤ ਮਰਯਾਦਾ ਦੀ ਸਿੱਖਿਆ ਦਿੱਤੀ ਅਤੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ 400 ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਹੁੰਦਿਆਂ ਚਾਰ ਸੌ ਸਹਿਜ ਪਾਠ ਆਰੰਭ ਕਰਨ ਲਈ ਪ੍ਰੇਰਿਤ ਕੀਤਾ।

ਇਸੇ ਤਰ੍ਹਾਂ ਜੇਕਰ ਗੱਲ ਪੰਜਾਬ ਦੀ ਕਰੀਏ ਤਾਂ ਤਿੰਨ ਜ਼ੋਨਾਂ ਮਾਝਾ, ਮਾਲਵਾ ਅਤੇ ਦੁਆਬਾ ਵਿਚ ਆਨਲਾਈਨ ਗੁਰਮਤਿ ਪ੍ਰਚਾਰ-ਪ੍ਰਸਾਰ ਦੀ ਵਿਧੀ ਨੂੰ ਅਪਣਾਉਂਦਿਆਂ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ 400 ਸਾਲਾ ਪ੍ਰਕਾਸ਼ ਪੁਰਬ ਸਬੰਧੀ ਅਕਾਲ ਅਕੈਡਮੀਆਂ ਦੇ ਵਿਦਿਆਰਥੀਆਂ ਦਾ ਆਨਲਾਈਨ ਗੁਰਮਤਿ ਕੈਂਪ ਲਗਾਇਆ ਗਿਆ, ਜਿਸ ਵਿਚ ਅਕਾਲ ਅਕੈਡਮੀਆਂ ਦੇ ਵਿਦਿਆਰਥੀਆਂ ਨੂੰ ਆਉਣ ਵਾਲੀਆਂ ਸ਼ਤਾਬਦੀਆਂ ਸਬੰਧੀ, ਸਾਇੰਸ ਅਤੇ ਗੁਰਬਾਣੀ ਵਿਸ਼ੇ ਉਪਰ, ਕੇਸਾਂ ਦੇ ਸਤਿਕਾਰ, ਮਾਤਾ-ਪਿਤਾ ਦਾ ਆਦਰ ਸਨਮਾਨ ਅਤੇ ਵਿਦਿਆਰਥੀ ਜੀਵਨ ਵਿਚ ਅਧਿਆਪਕ ਦਾ ਮਹੱਤਵ ਆਦਿ ਵਿਸ਼ਿਆਂ ਉਪਰ ਵਿਦਵਾਨ ਬੁਲਾਰਿਆਂ ਨੇ ਵਿਦਵਤਾ ਭਰਪੂਰ ਗੁਰਮਤਿ ਵਿਚਾਰਾਂ ਦੀ ਸਾਂਝ ਪਾਈ। ਸਭ ਪ੍ਰਭਾਵਸ਼ਾਲੀ

ਆਨਲਾਈਨ ਵਿਧੀ ਵਿਚ ਪ੍ਰਸ਼ਨੋਤਰੀ ਮੁਕਾਬਲੇ ਸਾਬਤ ਹੋਏ, ਜਿਸ ਤਹਿਤ ਪ੍ਰਚਾਰਕ ਸਾਹਿਬਾਨ ਨੇ ਪਹਿਲਾਂ ਜਪੁਜੀ ਸਾਹਿਬ ਜੀ ਦੀ ਪਾਵਨ ਬਾਣੀ, 'ਖੂਨ ਸ਼ਹੀਦਾਂ ਦਾ' ਅਤੇ 'ਆਓ ਗੁਰ ਇਤਿਹਾਸ ਜਾਣੀਏ' ਆਦਿਕ ਧਾਰਮਿਕ ਪੁਸਤਕਾਂ ਦੁਆਰਾ ਆਨਲਾਈਨ ਵਿਦਿਆਰਥੀਆਂ ਦੀ ਤਿਆਰੀ ਕਰਵਾਈ ਗਈ। ਫਿਰ ਹਲਕਾ ਪੱਧਰ 'ਤੇ ਮੁਕਾਬਲੇ ਕਰਵਾਏ ਗਏ। ਹਲਕਾ ਪੱਧਰ ਦੇ ਮੁਕਾਬਲਿਆਂ ਵਿਚੋਂ ਜ਼ਿਲ੍ਹਾ ਪੱਧਰ ਦੀਆਂ ਟੀਮਾਂ ਦੀ ਚੋਣ ਕੀਤੀ ਗਈ, ਜਿਸ ਵਿਚ ਹਰੇਕ ਜ਼ਿਲ੍ਹੇ ਅੰਦਰ ੮ ਤੋਂ ਲੈ ਕੇ ੨੨-੨੨ ਟੀਮਾਂ ਤੱਕ ਵਿਦਿਆਰਥੀਆਂ ਨੇ ਆਨਲਾਈਨ ਪ੍ਰਸ਼ਨੋਤਰੀ ਮੁਕਾਬਲਿਆਂ ਵਿਚ ਭਾਗ ਲਿਆ। ਇਨ੍ਹਾਂ ਮੁਕਾਬਲਿਆਂ 'ਚ ਹਿੱਸਾ ਲੈਣ ਵਾਲੀਆਂ ਟੀਮਾਂ ਨੂੰ ਧਰਮ ਪ੍ਰਚਾਰ ਕਮੇਟੀ ਵਲੋਂ ਪ੍ਰਸ਼ੰਸਾ ਪੱਤਰ, ਸਨਮਾਨ ਚਿੰਨ੍ਹ ਦੇ ਕੇ ਸਨਮਾਨਿਤ ਕੀਤਾ ਗਿਆ ਜਦੋਂਕਿ ਪਹਿਲਾ, ਦੂਸਰਾ ਅਤੇ ਤੀਸਰਾ ਸਥਾਨ ਪ੍ਰਾਪਤ ਕਰਨ ਵਾਲੀਆਂ ਟੀਮਾਂ ਨੂੰ ਵਿਸ਼ੇਸ਼ ਸਨਮਾਨ, ਪ੍ਰਸ਼ੰਸਾ ਪੱਤਰ ਅਤੇ ਬੈਗ ਪੈਕ (ਟਿਊਸ਼ਨ ਬੈਗ) ਦੇ ਕੇ ਹੌਂਸਲਾ ਅਫ਼ਜ਼ਾਈ ਕੀਤੀ ਗਈ। ਜ਼ਿਲ੍ਹਾ ਪੱਧਰ 'ਤੇ ਅਵੱਲ ਆਈਆਂ ਟੀਮਾਂ ਦਾ ਮੁਕਾਬਲਾ ਰਾਜ ਪੱਧਰ 'ਤੇ ਕੀਤਾ ਜਾਵੇਗਾ, ਜਿਸ ਵਿਚ ਜਿੱਤਣ ਵਾਲੀਆਂ ਟੀਮਾਂ ਨੂੰ ਵਿਸ਼ੇਸ਼ ਇਨਾਮ ਦੇ ਕੇ ਸਨਮਾਨਿਤ ਕੀਤਾ ਜਾਵੇਗਾ। ਇਸ ਦੇ ਨਾਲ ਨਾਲ ਹੀ ਪ੍ਰਚਾਰਕ ਸਾਹਿਬਾਨ ਵਲੋਂ ਪੰਜਾਬ ਦੇ ਸਮੂਹ ਪਿੰਡਾਂ, ਸ਼ਹਿਰਾਂ, ਕਸਬਿਆਂ, ਮੁਹੱਲਿਆਂ ਅਤੇ ਘਰਾਂ ਦੇ ਅੰਦਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਸਬੰਧੀ ਵਿਸਥਾਰ ਵਿਚ ਸਮਝਾਇਆ ਜਾ ਰਿਹਾ ਹੈ। ਧਰਮ ਪ੍ਰਚਾਰ ਕਮੇਟੀ ਵਲੋਂ ਮਾਰਸ਼ਲ ਆਰਟ ਗੱਤਕਾ ਸਿੱਖਣ ਦੇ ਚਾਹਵਾਨ ਸਿਖਿਆਰਥੀਆਂ ਲਈ ਗੱਤਕਾ ਕੈਂਪ ਵੀ ਆਨਲਾਈਨ ਲਗਾਏ ਜਾ ਰਹੇ ਹਨ। ਇਸ ਕੈਂਪ 'ਚ ਸਿਖਲਾਈ ਹਾਸਲ ਕਰਨ ਵਾਲੇ ਗੱਤਕਾ ਖਿਡਾਰੀਆਂ ਦੀਆਂ ਟੀਮਾਂ ਵਿਚ ਮੁਕਾਬਲਾ ਹੋਵੇਗਾ। ਪਹਿਲੇ ਸਥਾਨ 'ਤੇ ਆਉਣ ਵਾਲੀ ਟੀਮ ਨੂੰ ੫੧੦੦ ਰੁਪਏ, ਦੂਸਰੇ ਸਥਾਨ 'ਤੇ ੩੧੦੦ ਅਤੇ ਤੀਸਰੇ ਸਥਾਨ 'ਤੇ ਆਉਣ ਵਾਲੀ ਟੀਮ ਨੂੰ ੨੧੦੦ ਰੁਪਏ ਦੇ ਕੇ ਸਨਮਾਨਿਤ ਕੀਤਾ ਜਾਵੇਗਾ। ਆ ਰਹੀ ਭਾਈ ਤਾਰੂ ਸਿੰਘ ਜੀ ਦੀ ੩੦੦ ਸਾਲਾ ਜਨਮ ਸ਼ਤਾਬਦੀ ਵਿਦਿਆਰਥੀਆਂ ਵਿਚ ਸਾਬਤ ਸੂਰਤ ਹੋਣ ਦੀ ਪ੍ਰੇਰਨਾ ਦੀ ਲਹਿਰ ਪ੍ਰਚੰਢ ਕਰਨ ਦਾ ਸਬੱਬ ਬਣ ਰਹੀ ਹੈ। ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਸਾਹਿਬਾਨ ਵਲੋਂ ਆਨਲਾਈਨ ਹੀ ਵਿਦਿਆਰਥੀਆਂ ਨੂੰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੰਥਿਆ ਵੀ ਕਰਵਾਈ ਜਾ ਰਹੀ ਹੈ।

ਇਸ ਤਰ੍ਹਾਂ ਜਿੱਥੇ ਕਰੋਨਾ ਵਾਇਰਸ ਦੀ ਵਿਸ਼ਵ ਵਿਆਪੀ ਮਹਾਂਮਾਰੀ ਕਾਰਨ ਤਾਲਾਬੰਦੀ ਵਰਗੀ ਸਥਿਤੀ 'ਚ ਵਿਸ਼ਵ ਭਰ 'ਚ ਵਿਦਿਅਕ, ਸਰੀਰਕ, ਸਮਾਜਿਕ, ਧਾਰਮਿਕ ਅਤੇ ਖੇਡ ਸਰਗਰਮੀਆਂ ਲਗਪਗ ਠੱਪ ਪਈਆਂ ਹਨ, ਉਥੇ ਸ਼੍ਰੋਮਣੀ ਕਮੇਟੀ ਨੇ ਸੰਚਾਰ ਸਾਧਨਾਂ ਰਾਹੀਂ ਆਨਲਾਈਨ ਵਿਧੀ ਦੀ ਸਦਵਰਤੋਂ ਕਰਦਿਆਂ ਆਪਣੀਆਂ ਧਰਮ ਪ੍ਰਚਾਰ ਦੀਆਂ ਸਰਗਰਮੀਆਂ ਨਿਰੰਤਰ ਜਾਰੀ ਰੱਖਣ 'ਚ ਸਫਲਤਾ ਹਾਸਲ ਕੀਤੀ ਹੈ। ਪਰ ਇਸ ਦੇ ਨਾਲ ਹੀ ਬਿਜਲਈ ਸਾਧਨਾਂ, ਆਨਲਾਈਨ ਵਿਧੀ ਨੂੰ ਹੋਰ ਪ੍ਰਸੰਗਿਕ ਬਣਾਉਂਦਿਆਂ ਵਾਤਾਵਰਣ ਪ੍ਰਤੀ ਚੇਤਨਾ, ਸਮਾਜਿਕ ਬੁਰਾਈਆਂ ਨੂੰ ਦੂਰ ਕਰਨ ਅਤੇ ਸਿੱਖੀ ਦੀ ਲਹਿਰ ਨੂੰ ਹੋਰ ਸਰਗਰਮ ਰੂਪ ਵਿਚ ਬੁਲੰਦ ਕਰਨ ਲਈ ਅਜੇ ਹੋਰ ਨਿੱਠ ਕੇ ਕੰਮ ਕਰਨ ਦੀ ਲੋੜ ਹੈ। ਅਜੋਕੇ ਸਮੇਂ ਸੰਸਾਰ ਭਾਈਚਾਰਾ ਵਿਸ਼ਵ ਅਰਥਚਾਰੇ, ਰਾਜਨੀਤੀ, ਸਮਾਜਿਕ ਬਰਾਬਰਤਾ ਅਤੇ ਸਦੀਵੀ ਅਮਨ-ਸ਼ਾਂਤੀ ਦੇ ਪੁੰਜ ਕਿਸੇ 'ਤੀਜੇ ਬਦਲ' ਦੀ ਭਾਲ ਵਿਚ ਹੈ ਅਤੇ ਜੀਵਨ ਦੇ ਹਰ ਖ਼ੇਤਰ ਵਿਚ ਅਗਵਾਈ ਕਰਨ ਵਾਲਾ ਇਹ ਬਦਲ ਦੁਨੀਆ ਦਾ ਇੱਕੋ ਇੱਕ ਕੁਦਰਤਵਾਦੀ ਬ੍ਰਹਿਮੰਡੀ ਫ਼ਲਸਫ਼ਾ 'ਸ੍ਰੀ ਗੁਰੂ ਗ੍ਰੰਥ ਸਾਹਿਬ ਜੀ' ਬਣ ਸਕਦਾ ਹੈ। ਜੇਕਰ ਸਿੱਖ ਧਰਮ ਦੇ ਪ੍ਰਚਾਰ ਨੂੰ ਅਜੋਕੇ ਸਮੇਂ ਦੇ ਹਰ ਪ੍ਰਕਾਰ ਦੇ ਸਾਧਨਾਂ ਰਾਹੀਂ ਇਕ ਆਦਰਸ਼ਕ ਜੀਵਨ-ਜਾਚ ਅਤੇ ਸਮਾਜਿਕ ਸੁਧਾਰਾਂ ਦੇ ਏਜੰਡੇ ਵਜੋਂ ਉਭਾਰਿਆ ਜਾਵੇ ਤਾਂ ਯਕੀਨੀ ਤੌਰ 'ਤੇ ਧਰਮ ਪ੍ਰਚਾਰ ਲਹਿਰ ਬਹੁਤ ਵੱਡੀ ਪ੍ਰਾਪਤੀ ਹੋਵੇਗੀ ਅਤੇ ਸ਼੍ਰੋਮਣੀ ਕਮੇਟੀ ਲਈ ਭਵਿੱਖਮੁਖੀ ਵਿਚਾਰ ਪ੍ਰਬੰਧ ਨੂੰ ਵਿਉਂਤਣ ਲਈ ਠੋਸ ਜ਼ਮੀਨ ਮੁਹੱਈਆ ਕਰੇਗੀ। ■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਪਾਵਨ ਸਰੂਪਾਂ ਦੇ ਮਾਮਲੇ ਦੀ ਜਾਂਚ ਸਬੰਧੀ ਲਿਆ ਅਹਿਮ ਫੈਸਲਾ

### ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਸੇਵਾ ਮੁਕਤ ਸਿੱਖ ਜੱਜ ਜਾਂ ਪ੍ਰਮੁੱਖ ਸਿੱਖ ਸ਼ਖ਼ਸੀਅਤ ਪਾਸੋਂ ਜਾਂਚ ਕਰਵਾਉਣ ਦੀ ਅਪੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਸ਼੍ਰੋਮਣੀ ਕਮੇਟੀ ਦੇ ਪਬਲੀਕੇਸ਼ਨ ਵਿਭਾਗ ਵਿੱਚੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਘੱਟਣ ਦੇ ਮਾਮਲੇ ਸਬੰਧੀ ਕਿਸੇ ਸੀਨੀਅਰ ਸਿੱਖ ਜੱਜ (ਸੇਵਾ ਮੁਕਤ) ਜਾਂ ਕਿਸੇ ਪ੍ਰਮੁੱਖ ਸਿੱਖ ਸ਼ਖ਼ਸੀਅਤ ਪਾਸੋਂ ਨਿਰਪੱਖ ਜਾਂਚ ਕਰਵਾਉਣ ਦਾ ਫੈਸਲਾ ਕੀਤਾ ਹੈ। ਇਸ ਸਬੰਧ ਵਿਚ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵਿਖੇ ੭੨ ਘੰਟਿਆਂ ਦੇ ਨੋਟਿਸ 'ਤੇ ਬੁਲਾਈ ਗਈ ਅੰਤ੍ਰਿੰਗ ਕਮੇਟੀ ਦੀ ਹੰਗਾਮੀ ਇਕੱਤਰਤਾ ਦੌਰਾਨ ਮਤਾ ਪਾਸ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਅਪੀਲ ਕੀਤੀ ਗਈ ਕਿ ਉਹ ਇਸ ਮਾਮਲੇ ਦੀ ਜਾਂਚ ਸੇਵਾ ਮੁਕਤ ਸੀਨੀਅਰ ਸਿੱਖ ਜਾਂ ਕਿਸੇ ਪ੍ਰਮੁੱਖ ਸਿੱਖ ਹਸਤੀ ਪਾਸੋਂ ਕਰਵਾਉਣ, ਤਾਂ ਜੋ ਸਾਰੀ ਸੱਚਾਈ ਸਿੱਖ ਸੰਗਤ ਸਾਹਮਣੇ ਆ ਸਕੇ। ਇਕੱਤਰਤਾ ਮਗਰੋਂ ਪ੍ਰੈੱਸ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਕਿਹਾ ਕਿ ਮਾਮਲੇ ਦੀ ਗੰਭੀਰਤਾ ਨੂੰ ਦੇਖਦਿਆਂ ਜਾਂਚ ਦੀ ਨਿਰਪੱਖਤਾ ਅਤੇ ਭਰੋਸੇਯੋਗਤਾ ਬੇਹੱਦ ਜ਼ਰੂਰੀ ਹੈ। ਇਸ ਲਈ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਬੇਨਤੀ ਕੀਤੀ ਹੈ। ਜਾਂਚ ਨੂੰ ਕੋਈ ਵੀ ਪ੍ਰਭਾਵਿਤ ਨਾ ਕਰ ਸਕੇ ਇਸ ਲਈ ਸ਼੍ਰੋਮਣੀ ਕਮੇਟੀ ਦੇ ਪਬਲੀਕੇਸ਼ਨ ਅਤੇ ਜਿਲਦਬੰਦੀ ਵਿਭਾਗ ਨਾਲ ਸਬੰਧਤ ਅਧਿਕਾਰੀਆਂ, ਕਰਮਚਾਰੀਆਂ ਨੂੰ ਤੁਰੰਤ ਤਬਦੀਲ ਕਰਨ ਦਾ ਵੀ ਫੈਸਲਾ ਕੀਤਾ ਗਿਆ ਹੈ।

ਉਨ੍ਹਾਂ ਕਿਹਾ ਕਿ ਪਬਲੀਕੇਸ਼ਨ ਵਿਭਾਗ ਵਿਖੇ ਕੰਮ ਕਰਦੇ ਸ. ਕੰਵਲਜੀਤ ਸਿੰਘ ਸਹਾਇਕ ਸੁਪਰਵਾਈਜ਼ਰ ਦੀ ਸੇਵਾਮੁਕਤੀ ਸਮੇਂ ਚਾਰਜ ਲੈਣ ਮੌਕੇ ਪਾਵਨ ਸਰੂਪ ਘੱਟਣ ਦੀ ਗੰਭੀਰ ਸ਼ਿਕਾਇਤ ਸਾਹਮਣੇ ਆਈ ਸੀ। ਭਾਵੇਂ ਕਿ ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਸਬ-ਕਮੇਟੀ ਗਠਿਤ ਕਰਕੇ ਜਾਂਚ ਕੀਤੀ ਜਾ ਰਹੀ ਸੀ, ਪਰੰਤੂ ਹਰ ਤਰ੍ਹਾਂ ਦੇ ਸ਼ੰਕਿਆਂ ਨੂੰ ਦੂਰ ਕਰਨ ਲਈ ਇਹ ਜਾਂਚ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਸੇਵਾ ਮੁਕਤ ਸਿੱਖ ਜੱਜ ਜਾਂ ਕਿਸੇ ਨਿਰਪੱਖ ਸਿੱਖ ਸ਼ਖ਼ਸੀਅਤ ਪਾਸੋਂ ਕਰਵਾਈ ਜਾਵੇਗੀ।

ਇਕੱਤਰਤਾ 'ਚ ਭਾਈ ਗੋਬਿੰਦ ਸਿੰਘ ਲੌਂਗੋਵਾਲ ਤੋਂ ਇਲਾਵਾ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਜੂਨੀਅਰ ਮੀਤ ਪ੍ਰਧਾਨ ਸ. ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਸ. ਸ਼ੇਰ ਸਿੰਘ ਮੰਡਵਾਲਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਭਲਾਈਪੁਰ, ਬੀਬੀ ਕੁਲਦੀਪ ਕੌਰ ਟੌਹੜਾ, ਸ. ਜਸਮੇਰ ਸਿੰਘ ਲਾਛੜੂ, ਮੁੱਖ ਸਕੱਤਰ ਡਾ. ਰੂਪ ਸਿੰਘ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ,

ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ. ਦਰਸ਼ਨ ਸਿੰਘ ਪੀ.ਏ., ਆਦਿ ਮੌਜੂਦ ਸਨ। ੧੨ ਜੁਲਾਈ

# ਪਾਕਿਸਤਾਨ 'ਚ ਹਾਦਸੇ 'ਚ ਮਾਰੇ ਗਏ ਸਿੱਖਾਂ ਦੇ ਪਰਿਵਾਰਾਂ ਨੂੰ 1-1 ਲੱਖ ਰੁਪਏ ਦਿੱਤੇ ਜਾਣਗੇ- ਭਾਈ ਲੌਂਗੋਵਾਲ

## ਜ਼ਖਮੀਆਂ ਨੂੰ ਪੰਜਾਹ-ਪੰਜਾਹ ਹਜ਼ਾਰ ਰੁਪਏ ਦੇਣ ਦਾ ਵੀ ਕੀਤਾ ਐਲਾਨ

ਅੰਮ੍ਰਿਤਸਰ- ਪਾਕਿਸਤਾਨ ਅੰਦਰ ਰੇਲ ਹਾਦਸੇ ਵਿਚ ਮਾਰੇ ਗਏ ਸਿੱਖਾਂ ਦੇ ਪਰਿਵਾਰਾਂ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇੱਕ-ਇੱਕ ਲੱਖ ਰੁਪਏ ਦੀ ਸਹਾਇਤਾ ਦਿੱਤੀ ਜਾਵੇਗੀ। ਇਹ ਐਲਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਕੀਤਾ ਹੈ। ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਪੁੱਜੇ ਭਾਈ ਲੌਂਗੋਵਾਲ ਨੇ ਕਿਹਾ ਕਿ ਪਾਕਿਸਤਾਨ 'ਚ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਤੋਂ ਵਾਪਿਸ ਜਾ ਰਹੇ ਸ਼ਰਧਾਲੂਆਂ ਦੀ ਬੱਸ ਹਾਦਸਾ ਗ੍ਰਸਤ ਹੋਣ ਨਾਲ ਚਲਾਣਾ ਕਰ ਗਏ ਸਿੱਖਾਂ ਦੇ ਪਰਿਵਾਰਾਂ ਨਾਲ ਕੌਮ ਨੂੰ ਹਮਦਰਦੀ ਹੈ। ਇਸ ਦੁੱਖਮਈ ਸਮੇਂ 'ਤੇ ਸ਼੍ਰੋਮਣੀ ਕਮੇਟੀ ਪੀੜਤਾਂ ਦੇ ਨਾਲ ਹੈ। ਉਨ੍ਹਾਂ ਕਿਹਾ ਕਿ ਭਾਵੇਂ ਪੀੜਤ ਪਰਿਵਾਰਾਂ ਦਾ ਘਾਟਾ ਨਾ ਪੂਰਾ ਹੋਣ ਵਾਲਾ ਹੈ, ਪਰੰਤੂ ਹਮਦਰਦੀ ਵਜੋਂ ਮ੍ਰਿਤਕਾਂ ਦੇ ਪਰਿਵਾਰਾਂ ਨੂੰ ਇੱਕ-ਇੱਕ ਲੱਖ ਰੁਪਏ ਦਿੱਤੇ ਜਾਣਗੇ। ਇਸ ਤੋਂ ਇਲਾਵਾ ਜ਼ਖਮੀਆਂ ਨੂੰ ਵੀ ਪੰਜਾਹ-ਪੰਜਾਹ ਹਜ਼ਾਰ ਰੁਪਏ ਦੀ ਰਾਸ਼ੀ ਸ਼੍ਰੋਮਣੀ ਕਮੇਟੀ ਦੇਵੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪਾਕਿਸਤਾਨ ਸਰਕਾਰ ਨੂੰ ਵੀ ਅਪੀਲ ਕੀਤੀ ਕਿ ਉਹ ਪੀੜਤ ਸਿੱਖ ਪਰਿਵਾਰਾਂ ਦੀ ਬਾਂਹ ਫੜੇ ਅਤੇ ਉਨ੍ਹਾਂ ਨੂੰ ਹਰ ਸੰਭਵ ਸਹਾਇਤਾ ਦੇਵੇ। ਉਨ੍ਹਾਂ ਕਿਹਾ ਕਿ ਰੇਲਵੇ ਵਿਭਾਗ ਨਾਲ ਸਬੰਧਤ ਦੋਸ਼ੀਆਂ ਖਿਲਾਫ ਵੀ ਸ਼ਖ਼ਤ ਕਾਰਵਾਈ ਕੀਤੀ ਜਾਵੇ। ਭਾਈ ਲੌਂਗੋਵਾਲ ਨੇ ਇਹ ਵੀ ਕਿਹਾ ਕਿ ਉਹ ਇਸ ਮਾਮਲੇ ਵਿਚ ਪਾਕਿਸਤਾਨ ਦੇ ਪ੍ਰਧਾਨ ਮੰਤਰੀ ਨੂੰ ਭਾਰਤ ਸਰਕਾਰ ਰਾਹੀਂ ਪੱਤਰ ਵੀ ਲਿਖਣਗੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਮ੍ਰਿਤਕਾਂ ਦੀ ਆਤਮਿਕ ਸ਼ਾਂਤੀ ਲਈ ਸ੍ਰੀ ਅਖੰਡ ਪਾਠ ਸਾਹਿਬ ਵੀ ਕਰਵਾਏਗੀ।

ਇਸ ਮੌਕੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਸ. ਗੁਰਮੀਤ ਸਿੰਘ ਬੂਹ, ਸ. ਸੁਖਵਰਸ਼ ਸਿੰਘ ਪੰਨੂ, ਸ. ਪ੍ਰਿਤਪਾਲ ਸਿੰਘ ਲੁਧਿਆਣਾ, ਮੁੱਖ ਸਕੱਤਰ ਡਾ. ਰੂਪ ਸਿੰਘ, ਸਕੱਤਰ ਸ. ਮਨਜੀਤ ਸਿੰਘ ਬਾਠ, ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ, ਸੀਨੀਅਰ ਆਗੂ ਸ. ਨਰਿੰਦਰ ਸਿੰਘ ਬਾੜਾ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਸਿਮਰਜੀਤ ਸਿੰਘ, ਸ. ਗੁਰਮੀਤ ਸਿੰਘ ਬੁੱਟਰ ਆਦਿ ਮੌਜੂਦ ਸਨ। ੭ ਜੁਲਾਈ

# ਤ੍ਰਿਪੁਰਾ ਦੇ ਮੁੱਖ ਮੰਤਰੀ ਵੱਲੋਂ ਪੰਜਾਬੀਆਂ ਲਈ ਵਰਤੀ ਗਲਤ ਸ਼ਬਦਾਵਲੀ ਦੀ ਭਾਈ ਲੌਂਗੋਵਾਲ ਵੱਲੋਂ ਨਿਖੇਧੀ

ਅੰਮ੍ਰਿਤਸਰ- ਤ੍ਰਿਪੁਰਾ ਦੇ ਮੁੱਖ ਮੰਤਰੀ ਬਿਪਲੇਬ ਕੁਮਾਰ ਦੇਬ ਵੱਲੋਂ ਪੰਜਾਬੀਆਂ ਲਈ ਕੀਤੀ ਗਈ ਅਪਮਾਨਜਨਕ ਸ਼ਬਦਾਵਲੀ ਦੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਸ਼ਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਬਿਪਲੇਬ ਦੇਬ ਨੇ ਕਿਹਾ ਸੀ ਪੰਜਾਬੀ ਅਤੇ ਜਾਟ ਕਿਸੇ ਤੋਂ ਡਰਦੇ ਨਹੀਂ ਹਨ, ਬਹੁਤ ਤਾਕਤਵਰ ਹਨ ਪਰੰਤੂ ਘੱਟ ਦਿਮਾਗ ਵਾਲੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ

ਲੌਂਗੋਵਾਲ ਨੇ ਤ੍ਰਿਪੁਰਾ ਦੇ ਮੁੱਖ ਮੰਤਰੀ ਦੀ ਇਸ ਟਿਪਣੀ ਨੂੰ ਮੰਦਭਾਗਾ ਕਰਾਰ ਦਿੰਦਿਆਂ ਕਿਹਾ ਕਿ ਉਸ ਨੂੰ ਅਜਿਹਾ ਨਹੀਂ ਸੀ ਕਹਿਣਾ ਚਾਹੀਦਾ। ਭਾਈ ਲੌਂਗੋਵਾਲ ਨੇ ਆਖਿਆ ਕਿ ਪੰਜਾਬੀ ਅਤੇ ਸਰਦਾਰ ਦੇਸ਼ ਦੀ ਇਜ਼ਤ ਦੇ ਰੱਖਵਾਲੇ ਹਨ, ਇਨ੍ਹਾਂ ਦਾ ਇਤਿਹਾਸ ਬੇਹੱਦ ਸ਼ਾਨਾਮੱਤਾ ਹੈ। ਉਨ੍ਹਾਂ ਕਿਹਾ ਕਿ ਇੱਕ ਸੂਬੇ ਦੇ ਮੁੱਖ ਮੰਤਰੀ ਵੱਲੋਂ ਕਿਸੇ ਭਾਈਚਾਰੇ ਵਿਰੁੱਧ ਅਪਮਾਨ ਭਰੀ ਟਿਪਣੀ ਕਰਨੀ ਸ਼ੋਭਾ ਨਹੀਂ ਦਿੰਦੀ। ਉਨ੍ਹਾਂ ਕਿਹਾ ਕਿ ਪੰਜਾਬੀਆਂ ਨੇ ਪੂਰੀ ਦੁਨੀਆਂ ਅੰਦਰ ਆਪਣੀ ਲਿਆਕਤ ਨਾਲ ਨਾਮ ਚਮਕਾਇਆ ਹੈ। ਇੱਕਲੇ ਭਾਰਤ ਹੀ ਨਹੀਂ ਸਗੋਂ ਸਾਰੀ ਦੁਨੀਆਂ ਵਿਚ ਸਿੱਖਾਂ ਦੀਆਂ ਪ੍ਰਾਪਤੀਆਂ ਬੇਸ਼ੁਮਾਰ ਹਨ। ਭਾਰਤ ਦੀ ਗੱਲ ਕਰੀਏ ਤਾਂ ਦੇਸ਼ ਦੀ ਅਜ਼ਾਦੀ ਵਿਚ ਸਿੱਖਾਂ ਦਾ ਸਭ ਤੋਂ ਵੱਡਾ ਯੋਗਦਾਨ ਰਿਹਾ। ੮੦ ਫੀਸਦੀ ਤੋਂ ਵੱਧ ਕੁਰਬਾਨੀਆਂ ਸਿੱਖਾਂ ਨੇ ਕੀਤੀਆਂ। ਦੇਸ਼ ਦੀ ਰਖਵਾਲੀ ਅਤੇ ਤਰਕੀ ਲਈ ਯੋਗਦਾਨ ਪਾਉਣ ਵਾਲੇ ਪੰਜਾਬੀਆਂ ਦੀ ਸਮਝ 'ਤੇ ਸੁਆਲ ਕਰਨੇ ਤ੍ਰਿਪੁਰਾ ਦੇ ਮੁੱਖ ਮੰਤਰੀ ਦੀ ਬੇਸਮਝੀ ਹੈ। ਉਸ ਨੂੰ ਸਿੱਖ ਕੌਮ ਦੇ ਇਤਿਹਾਸ ਅਤੇ ਪ੍ਰਾਪਤੀਆਂ ਨੂੰ ਸਾਹਮਣੇ ਰੱਖਕੇ ਹੀ ਕੋਈ ਟਿਪਣੀ ਕਰਨੀ ਚਾਹੀਦੀ ਹੈ।

੨੧ ਜੁਲਾਈ

# ਜੰਮੂ ਕਸ਼ਮੀਰ ਅੰਦਰ ਗੁਰਦੁਆਰਾ ਪ੍ਰਬੰਧਕੀ ਬੋਰਡ ਦਾ ਪ੍ਰਸ਼ਾਸਕ ਲਗਾਉਣ ਦਾ ਮਾਮਲਾ

## ਭਾਈ ਲੌਂਗੋਵਾਲ ਨੇ ਜੰਮੂ ਕਸ਼ਮੀਰ ਦੇ ਗਵਰਨਰ ਨੂੰ ਪੱਤਰ ਲਿਖ ਕੇ ਅਗਲੀ ਚੋਣ ਤੱਕ ਪਹਿਲੀ ਕਮੇਟੀ ਨੂੰ ਸਮਾਂ ਦੇਣ ਦੀ ਕੀਤੀ ਮੰਗ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਜੰਮੂ ਕਸ਼ਮੀਰ ਦੇ ਗਵਰਨਰ ਸ੍ਰੀ ਜੀ.ਸੀ. ਮੂਰਮੂ ਨੂੰ ਇੱਕ ਪੱਤਰ ਲਿਖ ਕੇ ਮੰਗ ਕੀਤੀ ਹੈ ਕਿ ਜੰਮੂ ਕਸ਼ਮੀਰ ਗੁਰਦੁਆਰਾ ਪ੍ਰਬੰਧਕੀ ਬੋਰਡ ਦਾ ਪ੍ਰਸ਼ਾਸਕ ਲਗਾਉਣ ਲਈ ਸਰਕਾਰ ਵੱਲੋਂ ਕੀਤੀ ਜਾ ਰਹੀ ਕਾਰਵਾਈ ਨੂੰ ਰੋਕਣ ਲਈ ਉਹ ਦਖਲ ਦੇਣ।

ਦੱਸਣਯੋਗ ਹੈ ਕਿ ਗੁਰਦੁਆਰਾ ਬੋਰਡ ਦੀ ਮਿਆਦ ਇਸੇ ਮਹੀਨੇ ਖਤਮ ਹੋ ਰਹੀ ਹੈ ਪਰੰਤੂ ਕੋਵਡ-੧੯ ਦੇ ਚੱਲਦਿਆਂ ਚੋਣ ਕਰਵਾਉਣ ਦੀ ਥਾਂ ਪ੍ਰਸਾਸ਼ਨ ਵੱਲੋਂ ਪ੍ਰਬੰਧਕ ਲਗਾਉਣ ਦੀਆਂ ਤਿਆਰੀਆਂ ਕੀਤੀਆਂ ਜਾ ਰਹੀਆਂ ਹਨ। ਜੰਮੂ ਕਸ਼ਮੀਰ ਗੁਰਦੁਆਰਾ ਪ੍ਰਬੰਧਕੀ ਬੋਰਡ ਅਤੇ ਸਥਾਨਕ ਸੰਗਤਾਂ ਵੱਲੋਂ ਇਸ ਮਾਮਲੇ ਨੂੰ ਲੈ ਕੇ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਸ਼੍ਰੋਮਣੀ ਕਮੇਟੀ ਤੱਕ ਪਹੁੰਚ ਕੀਤੀ ਗਈ ਹੈ, ਜਿਸ ਦੇ ਚੱਲਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਲੌਂਗੋਵਾਲ ਨੇ ਜੰਮੂ ਕਸ਼ਮੀਰ ਦੇ ਗਵਰਨਰ ਨੂੰ ਇਹ ਪੱਤਰ ਲਿਖਿਆ ਹੈ। ਭਾਈ ਲੌਂਗੋਵਾਲ ਨੇ ਜੰਮੂ ਕਸ਼ਮੀਰ ਦੇ ਗਵਰਨਰ ਨੂੰ ਲਿਖਿਆ ਕਿ ਪ੍ਰਸ਼ਾਸਕ ਲਗਾਉਣ ਦੀ ਕਾਰਵਾਈ 'ਤੇ ਤੁਰੰਤ ਰੋਕ ਲਗਾਈ ਜਾਵੇ ਅਤੇ ਪਹਿਲੀ ਕਮੇਟੀ ਨੂੰ ਨਵੀਂ ਚੋਣ ਤੱਕ ਕੰਮ ਕਰਨ ਦਾ ਅਧਿਕਾਰ ਦਿੱਤਾ ਜਾਵੇ। ਉਨ੍ਹਾਂ ਕਿਹਾ ਕਿ ਗੁਰਦੁਆਰਾ ਪ੍ਰਬੰਧ ਸਰਕਾਰੀ ਪ੍ਰਸ਼ਾਸਕ ਦੇ ਹੱਥਾਂ ਵਿਚ ਸੌਂਪਣਾ ਜਾਇਜ਼ ਨਹੀਂ ਹੈ। ਇਸ ਨਾਲ ਸੰਗਤੀ ਪ੍ਰਬੰਧ ਦੀ ਥਾਂ ਨਿੱਜੀ ਦਖਲਅੰਦਾਜ਼ੀ ਵਧੇਗੀ। ਗੁਰੂ ਘਰਾਂ ਦੀ ਮਰਯਾਦਾ ਅਤੇ ਪ੍ਰਬੰਧਾਂ ਵਿਚ ਸਰਕਾਰੀ ਨੁਮਾਇੰਦਿਆਂ ਦੀ ਦਖਲਅੰਦਾਜ਼ੀ ਨਹੀਂ ਹੋਣੀ ਚਾਹੀਦੀ। ਇਸ ਲਈ ਪ੍ਰਬੰਧਕ ਲਗਾਉਣ ਦੀ ਕਾਰਵਾਈ ਨੂੰ ਤੁਰੰਤ ਰੋਕਿਆ ਜਾਵੇ।

ਇਸੇ ਦੌਰਾਨ ਭਾਈ ਲੌਂਗੋਵਾਲ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੇ ਮਾਮਲੇ ਵਿਚ ਡੇਰਾ ਸਿਰਸਾ ਮੁੱਖੀ ਰਾਮ-ਰਹੀਮ ਨੂੰ ਨਾਮਜਦ ਕਰਨ 'ਤੇ ਪ੍ਰਤੀਕਰਮ ਦੇਂਦਿਆਂ ਕਿਹਾ ਕਿ ਕਿਸੇ ਵੀ ਦੋਸ਼ੀ ਨੂੰ ਬਖਸ਼ਿਆ ਨਹੀਂ ਜਾਣਾ ਚਾਹੀਦਾ।

੭ ਜੁਲਾਈ

# ਸਿੱਖ ਕੌਮ ਦੇ ਸਰਵਉੱਚ ਅਸਥਾਨ ਸ੍ਰੀ ਅਕਾਲ ਤਖ਼ਤ ਸਾਹਿਬ ਦਾ ਸਥਾਪਨਾ ਦਿਵਸ ਮਨਾਇਆ

## ਸਿੱਖ ਸਿਧਾਂਤਾਂ, ਪ੍ਰੰਪਰਾਵਾਂ ਤੇ ਰਵਾਇਤਾਂ ਦੀ ਪਹਿਰੇਦਾਰੀ ਕਰੇ ਸਿੱਖ ਕੌਮ -ਜਥੇਦਾਰ ਗਿਆਨੀ ਹਰਪ੍ਰੀਤ ਸਿੰਘ

ਅੰਮ੍ਰਿਤਸਰ- ਸਿੱਖ ਕੌਮ ਦੇ ਸਰਵਉੱਚ ਅਸਥਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਥਾਪਨਾ ਦਿਵਸ ਮੌਕੇ ਕਰਵਾਏ ਗਏ ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਆਪਣੇ ਸੰਬੋਧਨ ਵਿਚ ਜਿਥੇ ਸਮੁੱਚੀ ਸਿੱਖ ਕੌਮ ਨੂੰ ਸਿੱਖ ਸਿਧਾਂਤਾਂ, ਪ੍ਰੰਪਰਾਵਾਂ ਤੇ ਰਵਾਇਤਾਂ ਦੀ ਪਹਿਰੇਦਾਰੀ ਕਰਨ ਲਈ ਕਿਹਾ, ਉਥੇ ਹੀ ਸੋਸ਼ਲ ਮੀਡੀਆ 'ਤੇ ਸਿੱਖੀ ਵਿਰੁੱਧ ਹੋ ਰਹੇ ਹਮਲਿਆਂ ਤੋਂ ਸੁਚੇਤ ਰਹਿਣ ਦੀ ਵੀ ਅਪੀਲ ਕੀਤੀ। ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਥਾਪਨਾ ਦਿਵਸ ਸਬੰਧੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਅਤੇ ਗੁਰਬਾਣੀ ਕੀਰਤਨ ਮਗਰੋਂ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਵਿਚਾਰ ਸਾਂਝੇ ਕਰਦਿਆਂ ਆਖਿਆ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਕੇਵਲ ਇਮਾਰਤ ਹੀ ਨਹੀਂ, ਸਗੋਂ ਸਿੱਖ ਵਿਚਾਰਧਾਰਾ ਦਾ ਸੱਚਾ ਸੁੱਚਾ ਸੰਕਲਪ ਹੈ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸੋਸ਼ਲ ਮੀਡੀਆ 'ਤੇ ਸਿੱਖੀ ਵਿਰੁੱਧ ਹੋ ਰਹੇ ਪ੍ਰਚਾਰ 'ਤੇ ਚਿੰਤਾ ਪ੍ਰਗਟ ਕੀਤੀ। ਉਨ੍ਹਾਂ ਕਿਹਾ ਕਿ ਸੋਸ਼ਲ ਮੀਡੀਆ ਦੀ ਦੁਰਵਰਤੋਂ ਨੇ ਸਿੱਖ ਸਿਧਾਂਤਾਂ ਤੇ ਸੰਸਥਾਵਾਂ ਨੂੰ ਵੱਡੀ ਢਾਹ ਲਗਾਈ ਹੈ। ਇਸ ਵਿਰੁੱਧ ਪੂਰੇ ਸਿੱਖ ਸਮਾਜ ਨੂੰ ਖੜਨਾ ਹੋਵੇਗਾ। ਉਨ੍ਹਾਂ ਨੌਜੁਆਨੀ ਨੂੰ ਸੰਬੋਧਨ ਹੁੰਦਿਆਂ ਕਿਹਾ ਕਿ ਸੋਸ਼ਲ ਮੀਡੀਆ ਨੂੰ ਸੁਚੇਤ ਰੂਪ ਵਿਚ ਵਰਤਿਆ ਜਾਵੇ ਅਤੇ ਸਿੱਖੀ ਦੀ ਚੜ੍ਹਦੀ ਕਲਾ ਲਈ ਪੋਸਟਾਂ ਪਾਈਆਂ ਜਾਣ। ਉਨ੍ਹਾਂ ਕਿਹਾ ਕਿ ਸਿੱਖ ਕੌਮ ਨੂੰ ਚੁਣੌਤੀਆਂ ਸ਼ੁਰੂ ਤੋਂ ਹੀ ਦਰਪੇਸ਼ ਰਹੀਆਂ ਹਨ, ਪਰੰਤੂ ਕੌਮ ਨੇ ਹਮੇਸ਼ਾ ਹੀ ਇਨ੍ਹਾਂ ਦਾ ਮੁਕਾਬਲਾ ਕੀਤਾ ਹੈ। ਉਨ੍ਹਾਂ ਸਿੱਖ ਕੌਮ ਨੂੰ ਦਰਪੇਸ਼ ਚੁਣੌਤੀਆਂ 'ਚੋਂ ਉਭਰਨ ਲਈ ਕੌਮੀ ਇਕਜੁਟਤਾ ਨੂੰ ਜ਼ਰੂਰੀ ਦੱਸਿਆ।

ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਵੀ ਆਪਣੇ ਸੰਬੋਧਨ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਥਾਪਨਾ ਦੇ ਇਤਿਹਾਸ ਨੂੰ ਸਾਂਝਾ ਕੀਤਾ। ਇਸ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਵੱਖ-ਵੱਖ ਜਥੇਬੰਦੀਆਂ ਦੇ ਨੁਮਾਇੰਦਿਆਂ ਅਤੇ ਪ੍ਰਮੁੱਖ ਸ਼ਖ਼ਸ਼ੀਅਤਾਂ ਨੂੰ ਗੁਰੂ ਬਖ਼ਸ਼ਿਸ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਮੁੱਖ ਸਕੱਤਰ ਡਾ. ਰੂਪ ਸਿੰਘ, ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਕਸ਼ਮੀਰ ਸਿੰਘ ਭੂਰੀਵਾਲੇ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲੇ, ਹੈੱਡ ਗ੍ਰੰਥੀ ਭਾਈ ਮਲਕੀਤ ਸਿੰਘ, ਭਾਈ ਗੁਰਮੁੱਖ ਸਿੰਘ, ਬਾਬਾ ਜੱਸਾ ਸਿੰਘ ਬੁੱਢਾ ਦਲ, ਬਾਬਾ ਗੱਜਣ ਸਿੰਘ ਬਾਬਾ ਬਕਾਲਾ, ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਸ. ਭਗਵੰਤ ਸਿੰਘ ਸਿਆਲਕਾ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਅਜਮੇਰ ਸਿੰਘ ਖੇੜਾ, ਸਕੱਤਰ ਸ. ਮਨਜੀਤ ਸਿੰਘ ਬਾਠ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਮੈਨੇਜਰ ਸ. ਮੁਖਤਾਰ ਸਿੰਘ ਚੀਮਾ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ,

ਸ. ਗੁਰਿੰਦਰ ਸਿੰਘ ਮਥਰੇਵਾਲ, ਬਾਬਾ ਦਰਸ਼ਨ ਸਿੰਘ ਬਾਪੂ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਵੱਲੋਂ ਪ੍ਰੋ. ਸਰਚਾਂਦ ਸਿੰਘ, ਬਾਬਾ ਪ੍ਰੀਤਮ ਸਿੰਘ, ਬਾਬਾ ਸ਼ਿੰਦਾ ਸਿੰਘ, ਬਾਬਾ ਤਰਸੇਮ ਸਿੰਘ ਮਹਿਤਾ, ਬਾਬਾ ਰਘਬੀਰ ਸਿੰਘ ਖਿਆਲਾ, ਬਾਬਾ ਵੱਸਣ ਸਿੰਘ, ਬਾਬਾ ਬਲਦੇਵ ਸਿੰਘ, ਬਾਬਾ ਸੁਖਦੇਵ ਸਿੰਘ, ਫੈਡਰੇਸ਼ਨ ਪ੍ਰਧਾਨ ਸ. ਅਮਰਬੀਰ ਸਿੰਘ ਢੋਟ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਵਧੀਕ ਮੈਨੇਜਰ ਸ. ਰਾਜਿੰਦਰ ਸਿੰਘ ਰੂਬੀ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਬਘੇਲ ਸਿੰਘ, ਸ. ਸੁਖਰਾਜ ਸਿੰਘ, ਸ. ਜਸਪਾਲ ਸਿੰਘ ਢੱਡੇ, ਆਦਿ ਮੌਜੂਦ ਸਨ। ੧ ਜੁਲਾਈ

# ਭਾਈ ਲੌਂਗੋਵਾਲ ਨੇ ਆਨਲਾਈਨ ਗੱਤਕਾ ਮੁਕਾਬਲਿਆਂ ਦੌਰਾਨ ਜੇਤੂ ਰਹੀਆਂ ਟੀਮਾਂ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਸ਼ਸਤਰ ਵਿੱਦਿਆ ਗੱਤਕਾ ਨੂੰ ਪ੍ਰਫੁੱਲਿਤ ਕਰਨ ਲਈ ਆਨਲਾਈਨ ਗੱਤਕਾ ਮੁਕਾਬਲੇ ਕਰਵਾਉਣ ਦਾ ਵਿਲੱਖਣ ਉਪਰਾਲਾ ਕੀਤਾ ਗਿਆ ਹੈ। ਇਸ ਤਹਿਤ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਮੀਰੀ ਪੀਰੀ ਦਿਵਸ ਨੂੰ ਸਮਰਪਿਤ ਪੰਜਾਬ, ਹਰਿਆਣਾ ਅਤੇ ਹਿਮਾਚਲ ਪ੍ਰਦੇਸ਼ ਵਿਚ ਕਰਵਾਏ ਗਏ ਗੱਤਕਾ ਮੁਕਾਬਲਿਆਂ ਦੌਰਾਨ ਬੇਹਤਰ ਕਾਰਗੁਜ਼ਾਰੀ ਦਿਖਾਉਣ ਵਾਲੀਆਂ ਗੱਤਕਾ ਟੀਮਾਂ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਸਨਮਾਨਿਤ ਕੀਤਾ। ਪਹਿਲੇ ਸਥਾਨ 'ਤੇ ਰਹੇ ਬਾਬਾ ਬਿਧੀ ਚੰਦ ਗੱਤਕਾ ਅਖਾੜਾ ਅੰਮ੍ਰਿਤਸਰ ਨੂੰ ੫੧੦੦ ਰੁਪਏ, ਦੂਜੇ ਸਥਾਨ 'ਤੇ ਰਹੇ ਨਿਰਵੈਰ ਖ਼ਾਲਸਾ ਗੱਤਕਾ ਅਖਾੜਾ ਰਾਜਪੁਰਾ ਨੂੰ ੩੧੦੦ ਰੁਪਏ ਅਤੇ ਤੀਜੇ ਸਥਾਨ 'ਤੇ ਆਈ ਦਸਮੇਸ਼ ਗੱਤਕਾ ਅਕੈਡਮੀ ਤਲਵੰਡੀ ਸਾਬੋ ਦੀ ਟੀਮ ਨੂੰ ੨੧੦੦ ਰੁਪਏ ਦਾ ਇਨਾਮ ਦਿੱਤਾ ਗਿਆ।

ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਜੇਤੂ ਗੱਤਕਾ ਟੀਮਾਂ ਨੂੰ ਸਨਮਾਨਿਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਕਿਹਾ ਕਿ ਸਿੱਖ ਮਾਰਸ਼ਲ ਆਰਟ ਗੱਤਕਾ ਸਿੱਖ ਕੌਮ ਦੀ ਵਿਰਾਸਤ ਹੈ। ਇਹ ਪ੍ਰੰਪਰਾ ਗੁਰੂ ਸਾਹਿਬਾਨ ਦੇ ਸਮੇਂ ਤੋਂ ਚਲਦੀ ਆ ਰਹੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਗੱਤਕੇ ਨੂੰ ਨੌਜੁਆਨੀ ਵਿਚ ਹੋਰ ਉਭਾਰਨ ਲਈ ਲਗਾਤਾਰ ਯਤਨ ਕੀਤੇ ਜਾ ਰਹੇ ਹਨ। ਵਰਤਮਾਨ ਸਮੇਂ ਕੋਰੋਨਾ ਮਹਾਮਾਰੀ ਕਾਰਨ ਗੱਤਕੇ ਦੇ ਆਨਲਾਈਨ ਮੁਕਾਬਲੇ ਕਰਵਾਏ ਗਏ ਹਨ। ਉਨ੍ਹਾਂ ਦੱਸਿਆ ਕਿ ੬-੬ ਮੈਂਬਰਾਂ 'ਤੇ ਅਧਾਰਿਤ ਵੱਖ-ਵੱਖ ਟੀਮਾਂ ਨੇ ਪੰਜਾਬ, ਹਰਿਆਣਾ ਅਤੇ ਹਿਮਾਚਲ ਪ੍ਰਦੇਸ਼ ਤੋਂ ਗੱਤਕਾ ਪ੍ਰਦਰਸ਼ਨ ਵਿਚ ਭਾਗ ਲਿਆ। ਇਸ ਵਿਚ ਜੇਤੂ ਰਹੀਆਂ ਟੀਮਾਂ ਨੂੰ ਵਿਸ਼ੇਸ਼ ਇਨਾਮ ਦਿੱਤੇ ਗਏ ਹਨ ਅਤੇ ਇਸ ਤੋਂ ਇਲਾਵਾ ਭਾਗ ਲੈਣ ਵਾਲੀਆਂ ਟੀਮਾਂ ਦੀ ਵੀ ਹੌਂਸਲਾ ਅਫਜਾਈ ਕੀਤੀ ਜਾਵੇਗੀ। ਉਨ੍ਹਾਂ ਦੱਸਿਆ ਕਿ ਇਸ ਦੇ ਨਾਲ ਹੀ ਹੁਣ ਸ਼੍ਰੋਮਣੀ ਕਮੇਟੀ ਵੱਲੋਂ ਆਪਣੇ ਮੁਲਾਜ਼ਮਾਂ ਨੂੰ ਵੀ ਗੱਤਕਾ ਸਿਖਲਾਈ ਦੇਣ ਦਾ ਪ੍ਰੋਗਰਾਮ ਉਲੀਕਿਆ ਗਿਆ ਹੈ। ਛੁੱਟੀ ਸਮੇਂ ਇੱਕ ਘੰਟੇ ਲਈ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਗੱਤਕਾ ਕੋਚ ਮੁਲਾਜ਼ਮਾਂ ਨੂੰ ਗੱਤਕਾ ਸਿਖਲਾਈ ਦੇਣਗੇ। ਇਸ ਮੌਕੇ ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਭੁਪਿੰਦਰ ਸਿੰਘ ਅਸੰਧ, ਸਕੱਤਰ ਸ. ਮਨਜੀਤ ਸਿੰਘ ਬਾਠ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਸਿਮਰਜੀਤ ਸਿੰਘ ਕੰਗ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਦਰਸ਼ਨ ਸਿੰਘ ਪੀ.ਏ., ਗੱਤਕਾ ਕੋਚ ਸ. ਸੁਪ੍ਰੀਤ ਸਿੰਘ ਆਦਿ ਮੌਜੂਦ ਸਨ। ੨੧ ਜੁਲਾਈ

# ਪਾਕਿਸਤਾਨ ਰੇਲ ਹਾਦਸੇ ਦੌਰਾਨ ਮਾਰੇ ਗਏ ਸਿੱਖਾਂ ਨਮਿਤ ਸ਼੍ਰੋਮਣੀ ਕਮੇਟੀ ਵੱਲੋਂ ਸ਼ਰਧਾਂਜਲੀ ਸਮਾਗਮ

## ਭਾਈ ਲੌਂਗੋਵਾਲ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਕੀਤੀ ਸ਼ਿਰਕਤ

ਅੰਮ੍ਰਿਤਸਰ- ਬੀਤੇ ਦਿਨੀਂ ਪਾਸਿਕਤਾਨ ਅੰਦਰ ਰੇਲ-ਬੱਸ ਹਾਦਸੇ ਦੌਰਾਨ ਮਾਰੇ ਗਏ ਸਿੱਖਾਂ ਦੀ ਆਤਮਿਕ ਸ਼ਾਂਤੀ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਅਰਦਾਸ ਕੀਤੀ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਐਡੀਸ਼ਨਲ ਹੈੱਡ ਗ੍ਰੰਥੀ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੇ ਹਾਜ਼ਰੀ ਭਰੀ। ਸ਼ਰਧਾਂਜਲੀ ਸਮਾਗਮ ਦੌਰਾਨ ਹਜ਼ੂਰੀ ਰਾਗੀ ਭਾਈ ਜਗਤਾਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਭਾਈ ਪ੍ਰੇਮ ਸਿੰਘ ਨੇ ਅਰਦਾਸ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਹਾਦਸੇ ਦੌਰਾਨ ਮਾਰੇ ਗਏ ਸਿੱਖਾਂ ਨੂੰ ਸ਼ਰਧਾਂਜਲੀ ਭੇਟ ਕਰਦਿਆਂ ਕਿਹਾ ਕਿ ਇਸ ਦੁਖਮਈ ਸਮੇਂ ਸ਼੍ਰੋਮਣੀ ਕਮੇਟੀ ਪੀੜਤ ਪਰਿਵਾਰਾਂ ਨਾਲ ਹਮਦਰਦੀ ਰੱਖਦੀ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਮ੍ਰਿਤਕ ਸਿੱਖਾਂ ਦੇ ਪਰਿਵਾਰਾਂ ਨੂੰ ੧-੧ ਲੱਖ ਰੁਪਏ ਅਤੇ ਜ਼ਖ਼ਮੀਆਂ ਨੂੰ ੫੦-੫੦ ਹਜ਼ਾਰ ਰੁਪਏ ਦੀ ਸਹਾਇਤਾ ਦਾ ਐਲਾਨ ਕੀਤਾ ਗਿਆ ਹੈ, ਜਿਸ ਨੂੰ ਭੇਜਣ ਲਈ ਜਲਦ ਕਾਰਵਾਈ ਕੀਤੀ ਜਾਵੇਗੀ। ਭਾਈ ਲੌਂਗੋਵਾਲ ਨੇ ਕਿਹਾ ਕਿ ਪਾਕਿਸਤਾਨ ਦੀ ਕਰੰਸੀ ਅਨੁਸਾਰ ਇਹ ਰਾਸ਼ੀ ਦੁਗਣੀ ਬਣੇਗੀ। ਉਨ੍ਹਾਂ ਕਿਹਾ ਕਿ ਪਾਕਿਸਤਾਨ ਸਰਕਾਰ ਨੂੰ ਵੀ ਪੀੜਤ ਸਿੱਖ ਪਰਿਵਾਰਾਂ ਦੀ ਮੱਦਦ ਲਈ ਅੱਗੇ ਆਉਣਾ ਚਾਹੀਦਾ ਹੈ। ਇਸ ਦੇ ਨਾਲ ਹੀ ਸਰਕਾਰ ਦੋਸ਼ੀ ਰੇਲਵੇ ਕਰਮਚਾਰੀਆਂ ਵਿਰੁੱਧ ਸਖ਼ਤ ਕਾਰਵਾਈ ਨੂੰ ਵੀ ਅੰਜ਼ਾਮ ਦੇਵੇ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਸੰਬੋਧਨ ਕੀਤਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਅੰਤ੍ਰਿੰਗ ਮੈਂਬਰ ਬੀਬੀ ਕੁਲਦੀਪ ਕੌਰ ਟੌਹੜਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਮੁੱਖ ਸਕੱਤਰ ਡਾ. ਰੂਪ ਸਿੰਘ, ਸਕੱਤਰ ਸ. ਮਨਜੀਤ ਸਿੰਘ ਬਾਠ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਸਰੋਆ, ਮੈਨੇਜਰ ਸ. ਮੁਖਤਾਰ ਸਿੰਘ ਚੀਮਾ, ਮੀਤ ਸਕੱਤਰ ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਤਿੰਦਰ ਸਿੰਘ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਸੁਲੱਖਣ ਸਿੰਘ ਭੰਗਾਲੀ, ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਮੀਤ ਸਿੰਘ ਬੁੱਟਰ, ਵਧੀਕ ਮੈਨੇਜਰ ਸ. ਰਾਜਿੰਦਰ ਸਿੰਘ ਰੂਬੀ, ਸ. ਬਘੇਲ ਸਿੰਘ, ਸ. ਸੁਖਰਾਜ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਦਰਸ਼ਨ ਸਿੰਘ ਲੌਂਗੋਵਾਲ ਪੀ.ਏ., ਸ. ਨਰਿੰਦਰ ਸਿੰਘ ਮਥਰੇਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸ. ਪਲਵਿੰਦਰ ਸਿੰਘ ਚਿੱਟਾ, ਇੰਚਾਰਜ ਸ. ਲਖਬੀਰ ਸਿੰਘ ਡੋਗਰ, ਸ. ਗੁਰਮੀਤ ਸਿੰਘ, ਸ. ਸੁਖਬੀਰ ਸਿੰਘ, ਸ. ਨਿਰਵੈਲ ਸਿੰਘ ਆਦਿ ਮੌਜੂਦ ਸਨ। ੧੨ ਜੁਲਾਈ

# ਪਾਕਿਸਤਾਨ 'ਚ 73 ਵਰ੍ਹਿਆਂ ਬਾਅਦ ਗੁਰਦੁਆਰਾ ਸਾਹਿਬ ਖੁੱਲ੍ਹਣ ਦਾ ਭਾਈ ਲੌਂਗੋਵਾਲ ਨੇ ਕੀਤਾ ਸਵਾਗਤ

ਅੰਮ੍ਰਿਤਸਰ- ਪਾਕਿਸਤਾਨ ਦੇ ਸੂਬਾ ਬਲੋਚਿਸਤਾਨ ਦੀ ਰਾਜਧਾਨੀ ਕੋਇਟਾ 'ਚ ੭੩ ਵਰ੍ਹਿਆਂ ਬਾਅਦ ਗੁਰਦੁਆਰਾ ਸ੍ਰੀ ਗੁਰੂ ਸਿੰਘ ਸਭਾ ਸੰਗਤ ਲਈ ਖੋਲ੍ਹਣ ਦਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ

ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਸਵਾਗਤ ਕੀਤਾ ਹੈ। ਉਨ੍ਹਾਂ ਪਾਕਿਸਤਾਨ ਸਰਕਾਰ ਦਾ ਧੰਨਵਾਦ ਕਰਦਿਆਂ ਗੁਰੂ ਨਾਨਕ ਨਾਮ ਲੇਵਾ ਸੰਗਤ ਨੂੰ ਵਧਾਈ ਦਿੱਤੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪਾਕਿਸਤਾਨ ਅੰਦਰ ਵੱਡੀ ਗਿਣਤੀ ਵਿਚ ਗੁਰਦੁਆਰਾ ਸਾਹਿਬਾਨ ਮੌਜੂਦ ਹਨ, ਜਿਨ੍ਹਾਂ ਵਿੱਚੋਂ ਕਈ ਗੁਰੂ ਘਰ ਦੇਸ਼ ਵੰਡ ਮਗਰੋਂ ਬੰਦ ਕਰ ਦਿੱਤੇ ਗਏ। ਸੰਗਤਾਂ ਦੀ ਮੰਗ 'ਤੇ ਗੁਰਦੁਆਰਾ ਸਾਹਿਬ ਮੁੜ ਸੰਗਤ ਅਰਪਣ ਕਰਨਾ ਸੰਗਤਾਂ ਦੀਆਂ ਧਾਰਮਿਕ ਭਾਵਨਾਵਾਂ ਦੀ ਤਰਜ਼ਮਾਨੀ ਹੈ। ਇਸ ਨਾਲ ਸੰਗਤਾਂ ਗੁਰੂ ਘਰ ਵਿਚ ਨਤਮਸਤਕ ਹੋ ਕੇ ਆਪਣੀ ਸ਼ਰਧਾ ਪ੍ਰਗਟਾ ਸਕਣਗੀਆਂ। ੨੩ ਜੁਲਾਈ

# ਵਾਤਾਵਰਨ ਸੰਭਾਲ ਤਹਿਤ ਸ਼੍ਰੋਮਣੀ ਕਮੇਟੀ ਗੁਰਦੁਆਰਿਆਂ ਦੀਆਂ ਜ਼ਮੀਨਾਂ 'ਚ ਬਾਗ ਲਗਾਉਣ ਲਈ ਹੋਈ ਸਰਗਰਮ

## ਪ੍ਰਮੁੱਖ ਸ਼ਖ਼ਸੀਅਤਾਂ ਦੀ ਮੌਜੂਦਗੀ ਵਿਚ ਗੁਰਦੁਆਰਾ ਸਾਹਿਬ ਪਾਤਸ਼ਾਹੀ ਪੰਜਵੀਂ ਓਠੀਆਂ ਵਿਖੇ ਲਗਾਏ 2500 ਬੂਟੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਇਤਿਹਾਸਕ ਗੁਰਦੁਆਰਿਆਂ ਨਜ਼ਦੀਕ ਜੰਗਲ ਸਥਾਪਤ ਕਰਨ ਦੇ ਕਾਰਜ ਨੂੰ ਸਰਗਰਮੀ ਨਾਲ ਆਰੰਭ ਦਿੱਤਾ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੀ ਅਗਵਾਈ ਵਿਚ ਅੰਤ੍ਰਿੰਗ ਕਮੇਟੀ ਨੇ ਇਸ ਸਬੰਧ ਵਿਚ ਫੈਸਲਾ ਲਿਆ ਸੀ। ਇਸ ਤਹਿਤ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਵੱਖ-ਵੱਖ ਗੁਰਦੁਆਰਾ ਸਾਹਿਬਾਨ ਅੰਦਰ ਇੱਕ-ਇੱਕ ਏਕੜ ਦੇ ਰਵਾਇਤੀ ਬਾਗ ਲਗਾਏ ਜਾਣੇ ਹਨ। ਜ਼ਿਕਰਯੋਗ ਹੈ ਕਿ ਗੁਰਦੁਆਰਿਆਂ ਦੀ ਜ਼ਮੀਨ ਵਿਚ ਇਹ ਜੰਗਲ ਲਗਾਉਣ ਲਈ ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲਿਆਂ ਦੀਆਂ ਸੇਵਾਵਾਂ ਲਈਆਂ ਜਾ ਰਹੀਆਂ ਹਨ। ਬੀਤੇ ਦਿਨੀਂ ਇਸ ਦੀ ਸ਼ੁਰੂਆਤ ਗੁਰਦੁਆਰਾ ਬੀੜ ਬਾਬਾ ਬੁੱਢਾ ਸਾਹਿਬ ਅਤੇ ਗੁਰਦੁਆਰਾ ਬੀਰ ਸਿੰਘ ਰੱਤੋਕੇ (ਤਰਨ ਤਾਰਨ) ਤੋਂ ਕੀਤੀ ਗਈ ਸੀ। ਅਗਲੇ ਪੜਾਅ ਤਹਿਤ ਗੁਰਦੁਆਰਾ ਸਾਹਿਬ ਪਾਤਸ਼ਾਹੀ ਪੰਜਵੀਂ ਓਠੀਆਂ (ਬਟਾਲਾ) ਵਿਖੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਮੌਜੂਦਗੀ ਵਿਚ ਜੰਗਲ ਦੀ ਸਥਾਪਨਾ ਦਾ ਕਾਰਜ ਆਰੰਭਿਆ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਖੁਦ ਅਰਦਾਸ ਕੀਤੀ, ਜਿਸ ਉਪਰੰਤ ਵੱਖ-ਵੱਖ ਕਿਸਮਾਂ ਦੇ ੨੫੦੦ ਦੇ ਕਰੀਬ ਬੂਟੇ ਲਗਾਏ ਗਏ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਨੇ ਦੱਸਿਆ ਕਿ ਜੰਗਲਾਂ ਦੇ ਵੱਧਣ ਫੁੱਲਣ ਨਾਲ ਵਾਤਾਵਰਨ ਵਿਚ ਸ਼ੁੱਧਤਾ ਅਤੇ ਤਾਜ਼ਗੀ ਆਵੇਗੀ। ਇਸ ਤੋਂ ਇਲਾਵਾ ਪੰਛੀਆਂ ਨੂੰ ਵੀ ਆਪਣਾ ਵਸੇਬਾ ਕਰਨ ਲਈ ਬਿਹਤਰ ਮਾਹੌਲ ਮਿਲ ਸਕੇਗਾ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਜਿਨ੍ਹਾਂ ਵੀ ਗੁਰਦੁਆਰਿਆਂ ਦੀਆਂ ਜ਼ਮੀਨਾਂ ਹਨ, ਉਨ੍ਹਾਂ ਅੰਦਰ ਜਲਦ ਹੀ ਜੰਗਲ ਸਥਾਪਤ ਕਰਨ ਦੀ ਪ੍ਰੀਕਿਰਿਆ ਮੁਕੰਮਲ ਕੀਤੀ ਜਾਵੇਗੀ। ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਕਿਹਾ ਕਿ ਗੁਰਦੁਆਰਾ ਸਾਹਿਬਾਨ ਸੰਗਤ ਲਈ ਪ੍ਰੇਰਣਾ ਸਰੋਤ ਹਨ, ਇਥੋਂ ਕੋਈ ਵੀ ਸੁਨੇਹਾ ਸੰਗਤ ਲਈ ਵੱਡਾ ਮਹੱਤਵ ਰੱਖਦਾ ਹੈ। ਗੁਰੂ ਘਰਾਂ ਤੋਂ ਵਾਤਾਵਰਨ ਦੀ ਸ਼ੁੱਧਤਾ ਲਈ ਪ੍ਰੇਰਣਾ ਤੇ ਚੇਤਨਾ ਪੈਦਾ ਕਰਨ ਲਈ ਹੀ ਜੰਗਲ ਲਗਾਏ ਜਾ ਰਹੇ ਹਨ। ਉਨ੍ਹਾਂ ਦੱਸਿਆ ਕਿ ੫੦ ਦੇ ਕਰੀਬ ਕਿਸਮਾਂ ਦੇ ਬੂਟੇ ਇਨ੍ਹਾਂ ਜੰਗਲਾਂ ਦਾ ਸ਼ਿੰਗਾਰ ਬਣਨਗੇ। ਇਨ੍ਹਾਂ ਕਿਸਮਾਂ ਵਿਚ ਪਿੱਪਲ, ਬੋਹੜ, ਨਿੰਮ, ਹਰੜ, ਬਹੇੜਾ, ਆਵਲਾ, ਜੰਡ, ਟਾਹਲੀ, ਕਿੱਕਰ ਦੇਸੀ, ਅਰਜਨ, ਗੁੱਲੜ੍ਹ, ਧਰੇਕ, ਬਕੈਣ, ਸ਼ਰੀਂਹ, ਪੁਤਰਨਜੀਵਾ, ਝਿਰਮਿਲ, ਸੁਖਚੈ, ਸਾਗਵਾਨ, ਢੱਕ, ਅਮਲਤਾਸ, ਪਹਾੜੀ ਕਿੱਕਰ, ਬਾਂਸ, ਚੱਕਰਾਸੀਆਂ, ਤੁਣ, ਅੰਬ, ਜਾਮੁਨ, ਅਮਰੂਦ, ਆੜੂ, ਕਟਹਲ, ਲਾਸੂੜਾ, ਬਿਲ ਪੱਤਰ, ਅੰਜ਼ੀਰ, ਦੇਸੀ ਬੇਰੀ, ਢੇਊ, ਅਨਾਰ, ਸ਼ਹਿਤੂਤ, ਚੰਦਨ, ਕੜੀ

ਪੱਤਾ, ਕਣਕ ਚੰਪਾ, ਚਾਂਦਨੀ, ਸਾਉਣੀ, ਮਰੂਆ, ਹਾਰ ਸ਼ਿੰਗਾਰ, ਰਾਤ ਦੀ ਰਾਣੀ, ਜਟਰੋਫਾ, ਕਨੇਟ, ਸੁਹੰਜਣਾ, ਹਰਵਿਸਕਸ ਆਦਿ ਬੂਟੇ ਹਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਜਥੇਦਾਰ ਸੱਜਣ ਸਿੰਘ ਬੱਜੂਮਾਨ, ਜਥੇਦਾਰ ਗੁਰਿੰਦਰਪਾਲ ਸਿੰਘ ਗੋਰਾ, ਜਥੇਦਾਰ ਰਤਨ ਸਿੰਘ ਜੱਫਰਵਾਲ, ਸਾਬਕਾ ਸਕੱਤਰ ਸ. ਬਲਵਿੰਦਰ ਸਿੰਘ ਜੌੜਾਸਿੰਘਾ, ਗੁਰਦੁਆਰਾ ਸਾਹਿਬ ਓਠੀਆਂ ਦੇ ਮੈਨੇਜਰ ਸ. ਮਨਜੀਤ ਸਿੰਘ, ਗੁਰਦੁਆਰਾ ਸ੍ਰੀ ਕੰਧ ਸਾਹਿਬ ਦੇ ਮੈਨੇਜਰ ਸ. ਗੁਰਪਿੰਦਰਪਾਲ ਸਿੰਘ ਭਾਟੀਆ, ਗੁਰਦੁਆਰਾ ਸਤਿਕਰਤਾਰੀਆਂ ਸਾਹਿਬ ਦੇ ਮੈਨੇਜਰ ਸ. ਦਵਿੰਦਰ ਸਿੰਘ ਲਾਲੀ, ਐਡਵੋਕੇਟ ਰਜਿੰਦਰ ਸਿੰਘ ਪਦਮ, ਸ. ਕੁਲਵੰਤ ਸਿੰਘ ਕੌਂਸਲਰ, ਸ. ਸੰਦੀਪ ਸਿੰਘ ਰੰਧਾਵਾ, ਸ. ਰੁਪਿੰਦਰ ਸਿੰਘ ਸ਼ਾਮਪੁਰਾ, ਸ. ਸੂਬਾ ਸਿੰਘ ਸਰਪੰਚ, ਗਿਆਨੀ ਹਰਬੰਸ ਸਿੰਘ ਹੰਸਪਾਲ, ਸ. ਅਮਰੀਕ ਸਿੰਘ ਬਾਲੇਵਾਲ, ਸ. ਗੁਰਸ਼ਰਨ ਸਿੰਘ ਪ੍ਰਿੰਸੀਪਲ, ਸ. ਅਮਰੀਕ ਸਿੰਘ ਤਲਵੰਡੀ, ਸ. ਰਣਧੀਰ ਸਿੰਘ ਸਰਪੰਚ ਦਾਲਮ, ਸ. ਗੁਰਮੁੱਖ ਸਿੰਘ ਸਰਪੰਚ, ਸ. ਤਰਸੇਮ ਸਿੰਘ ਦਿਆਲਗੜ੍ਹ, ਬਾਬਾ ਮੇਜਰ ਸਿੰਘ, ਬਾਬਾ ਅਮੋਲਕ ਸਿੰਘ, ਬਾਬਾ ਗੁਰਪ੍ਰੀਤ ਸਿੰਘ, ਸ. ਗੁਰਜੋਤ ਸਿੰਘ ਆਦਿ ਮੌਜੂਦ ਸਨ। ੩ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਗੁਰੂਸਰ ਸਤਲਾਣੀ ਸਾਹਿਬ ਵਿਖੇ ਬਾਗ ਸਥਾਪਤ

## 50 ਕਿਸਮਾਂ ਦੇ 2500 ਵਿਰਸਾਤੀ ਦਰਖਤ ਵਾਤਾਵਰਣ 'ਚ ਤਾਜ਼ਗੀ ਪੈਦਾ ਕਰਨਗੇ

ਅੰਮ੍ਰਿਤਸਰ- ਵਾਤਾਵਰਣ ਦੀ ਸ਼ੁੱਧਤਾ ਦੇ ਮੱਦੇਨਜ਼ਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਇਤਿਹਾਸਕ ਗੁਰਦੁਆਰਿਆਂ ਵਿਚ ਬਾਗ ਸਥਾਪਤ ਕਰਨ ਦੀ ਲੜੀ ਤਹਿਤ ਗੁਰਦੁਆਰਾ ਗੁਰੂਸਰ ਸਤਲਾਣੀ ਸਾਹਿਬ, ਹੁਸ਼ਿਆਰ ਨਗਰ ਵਿਖੇ ਵੱਡੀ ਗਿਣਤੀ ਵਿਚ ਬੂਟੇ ਲਗਾਏ ਗਏ। ਇਹ ਗੁਰਦੁਆਰਾ ਸਾਹਿਬ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨਾਲ ਸਬੰਧਤ ਇਤਿਹਾਸਕ ਅਸਥਾਨ ਹੈ। ਸ਼੍ਰੋਮਣੀ ਕਮੇਟੀ ਵੱਲੋਂ ਇਥੇ ਪਹਿਲਾਂ ਕੁਦਰਤੀ ਖੇਤੀ ਫਾਰਮ ਵੀ ਸਥਾਪਤ ਕੀਤਾ ਗਿਆ ਹੈ। ਹੁਣ ਇਥੇ ਬਾਗ ਸਥਾਪਤ ਕਰਨ ਨਾਲ ਵੱਖ-ਵੱਖ ੫੦ ਕਿਸਮਾਂ ਦੇ ਕਰੀਬ ੨੫੦੦ ਵਿਰਾਸਤੀ ਦਰਖਤ ਵਾਤਾਵਰਣ ਵਿਚ ਹਰਿਆਵਲ ਅਤੇ ਠੰਡਕ ਪੈਦਾ ਕਰਨਗੇ। ਦੱਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੀ ਅਗਵਾਈ ਵਿਚ ਅੰਤ੍ਰਿੰਗ ਕਮੇਟੀ ਵੱਲੋਂ ਗੁਰਦੁਆਰਾ ਸਾਹਿਬਾਨ ਵਿਚ ਬਾਗ ਲਗਾਉਣ ਦਾ ਫੈਸਲਾ ਕੀਤਾ ਗਿਆ ਸੀ, ਜਿਸ ਦੇ ਚੱਲਦਿਆਂ ਗੁਰਦੁਆਰਾ ਗੁਰੂਸਰ ਸਤਲਾਣੀ ਸਾਹਿਬ ਵਿਖੇ ਪ੍ਰਮੁੱਖ ਸ਼ਖ਼ਸੀਅਤਾਂ ਦੀ ਹਾਜ਼ਰੀ ਵਿਚ ਅਰਦਾਸ ਉਪਰੰਤ ਬੂਟੇ ਲਗਾਉਣ ਦੀ ਸ਼ੁਰੂਆਤ ਹੋਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਨੇ ਕਿਹਾ ਕਿ ਮੌਸਮ ਵਿਚ ਸੰਤੁਲਨ ਬਣਾਈ ਰੱਖਣ ਲਈ ਦਰਖਤ ਲਗਾਉਣੇ ਬੇਹੱਦ ਜ਼ਰੂਰੀ ਹਨ। ਸ਼੍ਰੋਮਣੀ ਕਮੇਟੀ ਇਸੇ ਨੂੰ ਲੈ ਕੇ ਗੁਰੂ ਘਰਾਂ ਨਜ਼ਦੀਕ ਇੱਕ-ਇੱਕ ਏਕੜ ਦੇ ਬਾਗ ਸਥਾਪਤ ਕਰ ਰਹੀ ਹੈ। ਉਨ੍ਹਾਂ ਦੱਸਿਆ ਕਿ ਬਾਗਾਂ ਦੀ ਸਥਾਪਨਾ ਲਈ ਵਾਤਾਵਰਣ ਪ੍ਰੇਮੀ ਪਦਮਸ੍ਰੀ ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲਿਆਂ ਦੀਆਂ ਸੇਵਾਵਾਂ ਲਈਆਂ ਜਾ ਰਹੀਆਂ ਹਨ।

ਇਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਡਾ. ਰੂਪ ਸਿੰਘ ਨੇ ਕਿਹਾ ਕਿ ਜੰਗਲਾਂ ਦੀ ਹੋਂਦ ਮਨੁੱਖ ਦੇ ਨਾਲ-ਨਾਲ ਜੀਵ-ਜੰਤੂਆਂ ਲਈ ਵੀ ਮਹੱਤਵਪੂਰਨ ਹੈ। ਗੁਰੂ ਘਰਾਂ ਅੰਦਰ ਬਾਗ ਲਗਾਉਣ ਨਾਲ ਸੰਗਤ ਵਿਚ ਕੁਦਰਤੀ ਵਾਤਾਵਰਣ ਦੀ ਸਾਂਭ-ਸੰਭਾਲ ਪ੍ਰਤੀ ਜਾਗਰੂਕਤਾ ਪੈਦਾ ਹੋਵੇਗੀ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਲਗਾਏ ਜਾ ਰਹੇ ਬਾਗਾਂ ਵਿਚ ਫ਼ਲਦਾਰ ਅਤੇ ਛਾਂਦਾਰ ਵਿਰਾਸਤੀ ਬੂਟੇ ਸ਼ਾਮਲ

ਕੀਤੇ ਜਾ ਰਹੇ ਹਨ। ਜਿਹੜੇ ਦਰਖਤ ਬੀਤੇ ਸਮੇਂ ਵਿਚ ਮਨੁੱਖੀ ਅਣਗਹਿਲੀ ਕਾਰਨ ਅਲੋਪ ਹੋ ਚੁੱਕੇ ਹਨ ਉਨ੍ਹਾਂ ਨੂੰ ਪਹਿਲ ਦੇ ਅਧਾਰ 'ਤੇ ਲਗਾਇਆ ਜਾ ਰਿਹਾ ਹੈ। ਇਸ ਮੌਕੇ ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲਿਆਂ ਨੇ ਸੰਗਤ ਨੂੰ ਆਪੋ-ਆਪਣੇ ਘਰਾਂ ਵਿਚ ਅਤੇ ਖਾਲੀ ਥਾਵਾਂ 'ਤੇ ਬੂਟੇ ਲਗਾਉਣ ਦਾ ਸੁਨੇਹਾ ਦਿੱਤਾ। ਇਸ ਮੌਕੇ ਹੋਰਨਾਂ ਤੋਂ ਇਲਾਵਾ ਅੰਤ੍ਰਿੰਗ ਮੈਂਬਰ ਜਥੇਦਾਰ ਮੰਗਵਿੰਦਰ ਸਿੰਘ ਖਾਪੜਖੇੜੀ, ਬਾਬਾ ਨਿਰਮਲ ਸਿੰਘ ਨੌਸ਼ਹਿਰ ਢਾਲਾ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ, ਬਾਬਾ ਗੁਰਪਿੰਦਰ ਸਿੰਘ ਵਾਡਾਲਾ, ਸ. ਅਜੀਤ ਸਿੰਘ ਸਾਬਕਾ ਪ੍ਰਧਾਨ, ਸ. ਜਸਪਾਲ ਸਿੰਘ ਨੇਸ਼ਟਾ, ਸ੍ਰੀ ਦਰਬਾਰ ਸਾਹਿਬ ਦੇ ਵਧੀਕ ਮੈਨੇਜਰ ਸ. ਰਜਿੰਦਰ ਸਿੰਘ ਰੂਬੀ, ਸ. ਦੇਸਾ ਸਿੰਘ ਸਰਪੰਚ, ਸ. ਪ੍ਰਮਜੀਤ ਸਿੰਘ ਘਰਿੰਡੀ, ਸ. ਅਜਮੇਰ ਸਿੰਘ ਸਰਪੰਚ, ਬਾਬਾ ਗੁਰਪ੍ਰੀਤ ਸਿੰਘ, ਸ. ਦਰਸ਼ਨ ਸਿੰਘ ਲਹੌਰੀਮੱਲ, ਸ. ਬਲਦੇਵ ਸਿੰਘ ਮੈਨੇਜਰ ਸਤਲਾਣੀ ਸਾਹਿਬ ਆਦਿ ਮੌਜੂਦ ਸਨ। ੬ ਜੁਲਾਈ

# ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਲੌਂਗੋਵਾਲ ਨੇ ਹਰ ਤਰ੍ਹਾਂ ਦੇ ਨਸ਼ਿਆਂ 'ਤੇ ਮੁਕੰਮਲ ਪਾਬੰਦੀ ਦੀ ਕੀਤੀ ਮੰਗ

## ਸ਼ਰਾਬ ਕਾਰਨ ਹੋਈਆਂ ਮੌਤਾਂ ਦਾ ਮਾਮਲਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਪੰਜਾਬ ਅੰਦਰ ਸ਼ਰਾਬ ਦੇ ਸੇਵਨ ਨਾਲ ਹੋਈਆਂ ਇੱਕ ਸੌ ਤੋਂ ਵੱਧ ਮੌਤਾਂ 'ਤੇ ਚਿੰਤਾ ਪ੍ਰਗਟ ਕਰਦਿਆਂ ਹਰ ਤਰ੍ਹਾਂ ਦੇ ਨਸ਼ਿਆਂ 'ਤੇ ਪਾਬੰਦੀ ਲਗਾਉਣ ਦੀ ਮੰਗ ਕੀਤੀ ਹੈ। ਇਥੇ ਜਾਰੀ ਇੱਕ ਪ੍ਰੈਸ ਬਿਆਨ ਵਿਚ ਭਾਈ ਲੌਂਗੋਵਾਲ ਨੇ ਆਖਿਆ ਕਿ ਸਰਕਾਰੀ ਤੌਰ 'ਤੇ ਨਸ਼ਾ ਭਾਵੇਂ ਜਾਇਜ਼ ਮੰਨਿਆਂ ਜਾਂਦਾ ਹੋਵੇ ਜਾਂ ਨਜਾਇਜ਼ ਇਸ 'ਤੇ ਰੋਕ ਲੱਗਣੀ ਚਾਹੀਦੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਗੁਰੂ ਸਾਹਿਬਾਨ ਦੀ ਧਰਤੀ ਹੈ, ਇਥੇ ਅੰਮ੍ਰਿਤਮਈ ਵਿਚਾਰਧਾਰਾ ਪ੍ਰਵਾਨ ਚੜ੍ਹੀ ਹੈ। ਇਸ ਧਰਤੀ ਤੇ ਨਸ਼ਿਆਂ ਦਾ ਬੋਲਬਾਲਾ ਇਥੋਂ ਦੇ ਇਤਿਹਾਸਕ ਤੇ ਧਾਰਮਿਕ ਖਾਸੇ ਦੇ ਵਿਰੁੱਧ ਹੈ। ਗੁਰੂਆਂ ਦੀ ਧਰਤੀ ਉਤੇ ਨਸ਼ਿਆਂ ਨਾਲ ਮੌਤਾਂ ਇੱਕ ਵੱਡਾ ਸਵਾਲ ਹੈ। ਭਾਈ ਲੌਂਗੋਵਾਲ ਨੇ ਸ਼ਰਾਬ ਕਾਰਨ ਮਰਨ ਵਾਲਿਆਂ ਦੇ ਪਰਵਾਰਾਂ ਨਾਲ ਹਮਦਰਦੀ ਪ੍ਰਗਟ ਕਰਦਿਆਂ ਕੈਪਟਨ ਸਰਕਾਰ ਦੀ ਕਾਰਜਸ਼ੈਲੀ 'ਤੇ ਵੀ ਤਿੱਖੇ ਸਵਾਲ ਚੁੱਕੇ ਹਨ। ਉਨ੍ਹਾਂ ਮੁੱਖ ਮਤਰੀ ਕੈਪਟਨ ਅਮਰਿੰਦਰ ਸਿੰਘ ਨੂੰ ਸਵਾਲ ਕੀਤਾ ਕਿ ਇਹ ਕਿਹੋ ਜਿਹੀ ਲੋਕਾਂ ਦੀ ਨੁਮਾਇੰਦਗੀ ਹੈ ਜੋ ਲੋਕਾਂ ਦੀ ਹੀ ਜਾਨ ਦੀ ਦੁਸ਼ਮਣ ਬਣੀ ਹੋਈ ਹੈ। ਸ਼ਰੇਆਮ ਨਸ਼ਿਆਂ ਦੇ ਸੌਦਾਗਰ ਲੋਕਾਂ ਦੀਆਂ ਜਾਨਾਂ ਨਾਲ ਖੇਡ ਰਹੇ ਹਨ ਅਤੇ ਪੰਜਾਬ ਦੀ ਸਰਕਾਰ ਸੁੱਤੀ ਹੋਈ ਹੈ। ਉਨ੍ਹਾਂ ਕਿਹਾ ਕਿ ਇਹ ਸਰਕਾਰ ਦੀ ਵੱਡੀ ਨਲਾਇਕੀ ਹੈ, ਜਿਸ ਦੀ ਜਿੰਮੇਵਾਰੀ ਮੁੱਖ ਮੰਤਰੀ ਹੋਣ ਨਾਤੇ ਕੈਪਟਨ ਅਮਰਿੰਦਰ ਸਿੰਘ ਨੂੰ ਖੁਦ ਲੈਣੀ ਚਾਹੀਦੀ ਹੈ। ਇਸ ਦੇ ਨਾਲ ਹੀ ਭਾਈ ਲੌਂਗੋਵਾਲ ਨੇ ਕਿਹਾ ਕਿ ਮੌਤ ਦੇ ਇਨ੍ਹਾਂ ਵਪਾਰੀਆਂ ਦੀ ਪੁਸ਼ਤਪਨਾਹੀ ਕਰਨ ਵਾਲੇ ਰਾਜਸੀ ਲੋਕਾਂ ਦੀਆਂ ਚਰਚਾਵਾਂ ਦੀ ਵੀ ਜਾਂਚ ਹੋਣੀ ਚਾਹੀਦੀ ਹੈ। ਉਨ੍ਹਾਂ ਮੰਗ ਕੀਤੀ ਕਿ ਸਾਰੇ ਮਾਮਲੇ ਦੀ ਜਾਂਚ ਹਾਈ ਕੋਰਟ ਦੇ ਮੌਜੂਦਾ ਜੱਜ ਪਾਸੋਂ ਕਰਵਾਈ ਜਾਵੇ, ਕਿਉਂਕਿ ਸ਼ਰਾਬ ਕਾਰਨ ਹੋਈਆਂ ਮੌਤਾਂ ਕੋਈ ਛੋਟੀ ਘਟਨਾ ਨਹੀਂ ਹੈ ਅਤੇ ਜੇਕਰ ਇਸ ਪਿੱਛੇ ਕੰਮ ਕਰਦਾ ਮਾਫੀਆ ਜਨਤਕ ਨਾ ਹੋਇਆ ਤਾਂ ਭਵਿੱਖ ਵਿਚ ਪੰਜਾਬ ਨੂੰ ਬਰਬਾਦ ਕਰਨ ਵਾਲੇ ਅਜਿਹੇ ਹੋਰ ਹਾਦਸੇ ਵਾਪਰਨ ਦੇ ਖਦਸ਼ਿਆਂ ਨੂੰ ਨਕਾਰਿਆ ਨਹੀਂ ਜਾ ਸਕਦਾ। ਭਾਈ ਲੌਂਗੋਵਾਲ ਨੇ ਪੰਜਾਬ ਦੇ ਲੋਕਾਂ ਨੂੰ ਵੀ ਅਪੀਲ ਕੀਤੀ ਕਿ ਉਹ ਨਸ਼ਿਆਂ ਦੇ ਦੈਂਤ ਤੋਂ ਦੂਰ ਰਹਿਣ। ਉਨ੍ਹਾਂ ਕਿਹਾ ਕਿ ਨਸ਼ੇ ਸਾਡੇ ਦੁਸ਼ਮਣ ਹਨ ਤੇ ਸਭ ਨੂੰ ਰਲ ਕੇ ਇਨ੍ਹਾਂ 'ਤੇ ਰੋਕ ਲਗਾਉਣ ਲਈ ਲਹਿਰ ਸਿਰਜਣੀ ਚਾਹੀਦੀ ਹੈ। ੩ ਅਗਸਤ

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਧਾਰਮਿਕ ਪ੍ਰੀਖਿਆ ਸਾਲ 2019 ਦਾ ਨਤੀਜਾ ਜਾਰੀ

ਅੰਮ੍ਰਿਤਸਰ- ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਕੂਲਾਂ ਕਾਲਜਾਂ ਦੇ ਵਿਦਿਆਰਥੀਆਂ ਦੀ ਸਾਲ ੨੦੧੯ ਵਿਚ ਲਈ ਗਈ ਧਾਰਮਿਕ ਪ੍ਰੀਖਿਆ ਦਾ ਨਤੀਜਾ ਐਲਾਨ ਕੀਤਾ ਗਿਆ, ਜਿਸ ਵਿਚ ੯੯੦ ਵਿਦਿਆਰਥੀਆਂ ਨੇ ਵਜ਼ੀਫ਼ੇ ਪ੍ਰਾਪਤ ਕੀਤੇ ਹਨ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਨਤੀਜਾ ਜਾਰੀ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਰਾਮ ਸਿੰਘ, ਮੁੱਖ ਸਕੱਤਰ ਡਾ. ਰੂਪ ਸਿੰਘ ਅਤੇ ਸਕੱਤਰ ਸ. ਮਨਜੀਤ ਸਿੰਘ ਨੇ ਮੈਰਿਟ ਵਿਚ ਆਏ ਵਿਦਿਆਰਥੀਆਂ ਦੇ ਨਾਲ-ਨਾਲ ਵੱਖ-ਵੱਖ ਦਰਜ਼ਿਆਂ ਵਿੱਚੋਂ ਵਜ਼ੀਫ਼ਾ ਪ੍ਰਾਪਤ ਕਰਨ ਵਾਲੇ ਅਤੇ ਪਾਸ ਹੋਏ ਵਿਦਿਆਰਥੀਆਂ ਨੂੰ ਵਧਾਈ ਦਿੱਤੀ। ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਮਨਜੀਤ ਸਿੰਘ ਬਾਠ ਨੇ ਦੱਸਿਆ ਕਿ ਸਾਲ ੨੦੧੯ ਵਿਚ ੪੬੫੯੬ ਵਿਦਿਆਰਥੀਆਂ ਨੇ ਧਾਰਮਿਕ ਪ੍ਰੀਖਿਆ ਵਿਚ ਹਿੱਸਾ ਲਿਆ ਸੀ। ਇਨ੍ਹਾਂ ਵਿੱਚੋਂ ੧੭ ਵਿਦਿਆਰਥੀਆਂ ਨੇ ਮੈਰਿਟ ਵਿਚ ਸਥਾਨ ਗ੍ਰਹਿਣ ਕੀਤਾ ਹੈ। ਉਨ੍ਹਾਂ ਦੱਸਿਆ ਕਿ ੯੯੦ ਵਿਦਿਆਰਥੀਆਂ ਨੇ ਵਜ਼ੀਫ਼ੇ ਹਾਸਲ ਕੀਤੇ ਹਨ, ਜਦਕਿ ੨੮੧੦ ਵਿਦਿਆਰਥੀਆਂ ਦੀ ਬਿਹਤਰ ਕਾਰਗੁਜ਼ਾਰੀ ਕਰਕੇ ਉਨ੍ਹਾਂ ਨੂੰ ਮੈਡਲ ਦੇ ਕੇ ਸਨਮਾਨਿਤ ਕੀਤਾ ਜਾਵੇਗਾ। ਇਸ ਤੋਂ ਇਲਾਵਾ ਪਾਸ ਹੋਣ ਵਾਲੇ ਹਰ ਵਿਦਿਆਰਥੀ ਨੂੰ ਪ੍ਰਮਾਣ-ਪੱਤਰ ਦਿੱਤੇ ਜਾਣਗੇ।

ਉਨ੍ਹਾਂ ਦੱਸਿਆ ਕਿ ਧਾਰਮਿਕ ਪ੍ਰੀਖਿਆ ਦੇ ਪਹਿਲੇ ਦਰਜ਼ੇ ਵਿੱਚੋਂ ਗੁਰੂ ਅਰਜਨ ਦੇਵ ਪਬਲਿਕ ਸਕੂਲ ਬਾਰਠ ਸਾਹਿਬ ਪਠਾਨਕੋਟ ਦੀ ਵਿਦਿਆਰਥਣ ਨਵਪ੍ਰੀਤ ਕੌਰ ਨੇ ਪਹਿਲਾ ਸਥਾਨ, ਬਾਬਾ ਦੀਵਾਨ ਸਿੰਘ ਮਾਡਲ ਸੀਨੀ: ਸੈਕੰ: ਸਕੂਲ ਰਾਏਪੁਰ ਕਪੂਰਥਲਾ ਦੀ ਵਿਦਿਆਰਥਣ ਸਨਮੀਤ ਕੌਰ ਦੂਸਰਾ ਸਥਾਨ ਤੇ ਗੁਰੂ ਨਾਨਕ ਦੇਵ ਅਕੈਡਮੀ ਢਾਂਡੇ ਬਟਾਲਾ ਦੀ ਵਿਦਿਆਰਥਣ ਪਲਕਪ੍ਰੀਤ ਕੌਰ ਨੇ ਤੀਸਰਾ ਸਥਾਨ ਪ੍ਰਾਪਤ ਕੀਤਾ। ਦੂਸਰੇ ਦਰਜ਼ੇ ਵਿੱਚੋਂ ਗੁਰੂ ਨਾਨਕ ਸਕੂਲ ਬੱਸੀਆਂ ਲੁਧਿਆਣਾ ਦੀ ਵਿਦਿਆਰਥਣ ਰਮਨਜੋਤ ਕੌਰ ਨੇ ਪਹਿਲਾ, ਗੁਰੂ ਨਾਨਕ ਕਿੰਡਰ ਗਾਰਟਨ ਸਕੂਲ ਕਾਲਾਅਫਗਾਨਾ ਗੁਰਦਾਸਪੁਰ ਦੇ ਵਿਦਿਆਰਥੀ ਜਸਕਰਨਦੀਪ ਸਿੰਘ ਤੇ ਵਿਰਕਤ ਸੀਨੀ: ਸੈਕੰ: ਸਕੂਲ ਟੱਲੇਵਾਲ ਬਰਨਾਲਾ ਦੇ ਵਿਦਿਆਰਥੀ ਅਸ਼ਨਦੀਪ ਨੇ ਦੂਸਰਾ ਅਤੇ ਗੁਰੂ ਅਰਜਨ ਦੇਵ ਖਾਲਸਾ ਕਾਲਜੀਏਟ ਸਕੂਲ ਚੋਹਲਾ ਸਾਹਿਬ ਦੇ ਵਿਦਿਆਰਥੀ ਗੁਰਵਿੰਦਰ ਸਿੰਘ ਨੇ ਤੀਸਰਾ ਸਥਾਨ ਪ੍ਰਾਪਤ ਕੀਤਾ। ਇਸੇ ਤਰ੍ਹਾਂ ਤੀਸਰੇ ਦਰਜ਼ੇ ਵਿੱਚੋਂ ਪਹਿਲਾ ਸਥਾਨ ਬਾਬਾ ਆਇਆ ਸਿੰਘ ਰਿਆੜਕੀ ਤੁਗਲਵਾਲਾ ਦੀ ਵਿਦਿਆਰਥਣ ਮਨਦੀਪ ਕੌਰ ਨੇ ਪ੍ਰਾਪਤ ਕੀਤਾ, ਜਦਕਿ ਦੂਸਰਾ ਸਥਾਨ ਇਸੇ ਕਾਲਜ ਦੀ ਬੱਚੀ ਲਵਜੋਤ ਦੇ ਨਾਲ ਬਾਬਾ ਨਾਮ ਦੇਵ ਯੂਨੀਵਰਸਿਟੀ ਕਾਲਜ ਕਿਸ਼ਨਕੋਟ ਗੁਰਦਾਸਪੁਰ ਦੀ ਵਿਦਿਆਰਥਣ ਲਵਲੀਨ ਕੌਰ ਨੇ ਪ੍ਰਾਪਤ ਕੀਤਾ। ਤੀਜੇ ਸਥਾਨ 'ਤੇ ਬਾਬਾ ਆਇਆ ਸਿੰਘ ਕਾਲਜ ਤੁਗਲਵਾਲਾ ਦੀ ਵਿਦਿਆਰਥਣ ਸ਼ੁਭਪ੍ਰੀਤ ਕੌਰ, ਬਾਬਾ ਨਾਮਦੇਵ ਯੂਨੀਵਰਸਿਟੀ ਕਾਲਜ ਕਿਸ਼ਨ ਕੋਟ ਦੀ ਬੱਚੀ ਨਵਨੀਤ ਕੌਰ ਅਤੇ ਖ਼ਾਲਸਾ ਕਾਲਜ ਗੜ੍ਹਦੀਵਾਲਾ ਦੀ ਵਿਦਿਆਰਥਣ ਮਨਦੀਪ ਕੌਰ ਰਹੀਆਂ ਹਨ। ਚੌਥੇ ਦਰਜ਼ੇ ਵਿੱਚੋਂ ਪਹਿਲਾ ਸਥਾਨ ਗੁਰੂ ਨਾਨਕ ਦੇਵ ਯੂਨੀਵਰਸਿਟੀ ਦੀ ਵਿਦਿਆਰਥਣ ਮਨਪ੍ਰੀਤ ਕੌਰ ਨੇ ਪ੍ਰਾਪਤ ਕੀਤਾ। ਦੂਸਰਾ ਸਥਾਨ ਬਾਬਾ ਆਇਆ ਸਿੰਘ ਰਿਆੜਕੀ ਕਾਲਜ ਤੁਗਲਵਾਲਾ ਦੀ ਬੱਚੀ ਸੁਖਬੀਰ ਕੌਰ ਅਤੇ ਤੀਜਾ ਸਥਾਨ ਖਾਲਸਾ ਕਾਲਜ ਪਟਿਆਲਾ ਦੀ ਵਿਦਿਆਰਥਣ ਹਰਪ੍ਰੀਤ ਕੌਰ ਅਤੇ ਗੁਰੂ ਨਾਨਕ ਗਰਲਜ਼ ਕਾਲਜ ਸ੍ਰੀ ਮੁਕਤਸਰ ਸਾਹਿਬ ਦੀ ਵਿਦਿਆਰਥਣ ਕਿਰਨਵੀਰ ਕੌਰ ਨੇ ਸਾਂਝੇ ਤੌਰ 'ਤੇ ਪ੍ਰਾਪਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਮ ਸਿੰਘ, ਸੀਨੀਅਰ ਆਗੂ ਸ. ਨਰਿੰਦਰ ਸਿੰਘ ਬਾੜਾ, ਧਾਰਮਿਕ ਪ੍ਰੀਖਿਆ ਦੇ ਇੰਚਾਰਜ ਪ੍ਰੋ. ਸੁਖਦੇਵ ਸਿੰਘ, ਸ. ਸ਼ਹਬਾਜ਼ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਧਾਰਮਿਕ ਪ੍ਰੀਖਿਆ ਵਿਭਾਗ ਦਾ ਸਮੁੱਚਾ ਸਟਾਫ਼ ਹਾਜ਼ਰ ਸੀ। ੬ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਭਾਈ ਮਨੀ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਸਬੰਧੀ ਗੁਰਮਤਿ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਮਨੀ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਸਬੰਧੀ ਵਿਚ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਅਸਥਾਨ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਕਾਰਜ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਪ੍ਰੇਮ ਸਿੰਘ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਗੁਰਦੁਆਰਾ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਲਿਆ। ਇਸ ਮੌਕੇ ਸੰਗਤ ਨਾਲ ਸ਼ਹੀਦ ਭਾਈ ਮਨੀ ਸਿੰਘ ਦਾ ਇਤਿਹਾਸ ਸਾਂਝਾ ਕਰਦਿਆਂ ਭਾਈ ਹਰਮਿੱਤਰ ਸਿੰਘ ਨੇ ਕਿਹਾ ਕਿ ਸ਼ਹੀਦ ਭਾਈ ਮਨੀ ਸਿੰਘ ਸਿੱਖ ਕੌਮ ਲਈ ਪ੍ਰੇਰਣਾ ਸਰੋਤ ਹਨ। ਉਨ੍ਹਾਂ ਕਿਹਾ ਕਿ ਭਾਈ ਸਾਹਿਬ ਜੀ ਨੇ ਸਿੱਖੀ ਦੀ ਚੜ੍ਹਦੀ ਕਲਾ ਲਈ ਸ਼ਹਾਦਤ ਦੇਣੀ ਤਾਂ ਪ੍ਰਵਾਨ ਕੀਤੀ, ਪਰੰਤੂ ਦੁਸ਼ਮਣ ਦੀ ਈਨ ਨਾ ਮੰਨੀ।

ਉਨ੍ਹਾਂ ਸੰਗਤ ਨੂੰ ਪ੍ਰੇਰਣਾ ਕੀਤੀ ਕਿ ਉਹ ਆਪਣੇ ਬੱਚਿਆਂ ਨੂੰ ਸ਼ਹੀਦ ਭਾਈ ਮਨੀ ਸਿੰਘ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਉਣ ਅਤੇ ਬਾਣੀ ਅਤੇ ਬਾਣੇ ਦੇ ਧਾਰਨੀ ਬਨਾਉਣ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਸਕੱਤਰ ਸ. ਮਨਜੀਤ ਸਿੰਘ ਬਾਠ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਚੀਮਾ, ਮੀਤ ਸਕੱਤਰ ਸ. ਸਕੱਤਰ ਸਿੰਘ, ਸ. ਸੁਲੱਖਣ ਸਿੰਘ ਭੰਗਾਲੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸ. ਪਲਵਿੰਦਰ ਸਿੰਘ ਚਿੱਟਾ, ਵਧੀਕ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਬਘੇਲ ਸਿੰਘ, ਸ. ਸੁਖਰਾਜ ਸਿੰਘ, ਸ. ਇਕਬਾਲ ਸਿੰਘ ਮੁਖੀ ਤੇ ਸ. ਨਿਸ਼ਾਨ ਸਿੰਘ, ਇੰਚਾਰਜ ਸ. ਨਿਰਵੈਲ ਸਿੰਘ, ਸ. ਮਨਜੀਤ ਸਿੰਘ, ਸ. ਗੁਰਨਾਮ ਸਿੰਘ, ਭਾਈ ਜਗਦੇਵ ਸਿੰਘ ਅਤੇ ਹੋਰ ਮੌਜੂਦ ਸਨ। ੮ ਜੁਲਾਈ

# ਕੈਬਨਿਟ ਮੰਤਰੀ ਰੰਧਾਵਾ ਦਾ ਸ਼੍ਰੋਮਣੀ ਕਮੇਟੀ ਪ੍ਰਤੀ ਬਿਆਨ ਸਿਆਸਤ ਤੋਂ ਪ੍ਰੇਰਿਤ -ਭਾਈ ਮਹਿਤਾ

## ਸ਼੍ਰੋਮਣੀ ਕਮੇਟੀ ਵੱਲੋਂ ਨਿਯਮਾਂ ਅਨੁਸਾਰ ਪ੍ਰਵਾਨ ਕੀਤੇ ਜਾਂਦੇ ਹਨ ਟੈਂਡਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਹੇਠਲੇ ਗੁਰਦੁਆਰਾ ਸਾਹਿਬਾਨ ਦੇ ਲੰਗਰਾਂ ਲਈ ਦੇਸੀ ਘਿਉ ਤੇ ਸੁੱਕੇ ਦੁੱਧ ਬਾਰੇ ਪੈਦਾ ਕੀਤਾ ਜਾ ਰਿਹਾ ਵਿਵਾਦ ਬੇਲੋੜਾ ਹੈ। ਜਿਸ ਦੁਆਰਾ ਸਿੱਖ ਸੰਗਤਾਂ ਨੂੰ ਗੁੰਮਰਾਹ ਕਰਨ ਦਾ ਯਤਨ ਕੀਤਾ ਜਾ ਰਿਹਾ ਹੈ। ਇਨ੍ਹਾਂ ਸ਼ਬਦਾਂ ਦਾ ਪ੍ਰਗਟਾਵਾ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ ਨੇ ਪ੍ਰੈੱਸ ਮਿਲਣੀ ਰਾਹੀਂ ਕੀਤਾ।

ਉਨ੍ਹਾਂ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਕਿਸੇ ਵੀ ਖਰੀਦ ਲਈ ਅਖ਼ਬਾਰਾਂ ਵਿਚ ਬਕਾਇਦਾ ਇਸ਼ਤਿਹਾਰ ਦੇ ਕੇ ਟੈਂਡਰਾਂ ਦੀ ਮੰਗ ਕਰਦੀ ਹੈ। ਉਪਰੰਤ ਸਬੰਧਤ ਫਰਮਾਂ ਨੂੰ ਬੁਲਾ ਕੇ ਨੀਯਤ ਸਬ-ਕਮੇਟੀ ਗੱਲਬਾਤ ਕਰਦੀ ਹੈ ਅਤੇ ਮੰਗ ਮੁਤਾਬਿਕ ਐੱਗਮਾਰਕ ਪੈਮਾਨੇ ਅਨੁਸਾਰ ਘੱਟ ਰੇਟ ਵਾਲੀ ਫਰਮ ਦਾ ਟੈਂਡਰ ਪ੍ਰਵਾਨ ਕੀਤਾ ਜਾਂਦਾ ਹੈ। ਇਸੇ ਲੜੀ ਅਨੁਸਾਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਤਿੰਨ ਮਹੀਨੇ ਭਾਵ ੧ ਜੁਲਾਈ ੨੦੨੦ ਤੋਂ ੩੦ ਸਤੰਬਰ ੨੦੨੦ ਤੱਕ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਅਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਅਧੀਨ ਸਮੂਹ ਗੁਰਦੁਆਰਾ ਸਾਹਿਬਾਨ ਲਈ ਦੇਸੀ ਘਿਉ ਤੇ ਸੁੱਕਾ ਦੁੱਧ ਦੇ ੨੬ ਜੂਨ ੨੦੨੦ ਨੂੰ ਟੈਂਡਰ ਮੰਗੇ ਸਨ। ਟੈਂਡਰ ਵਿਚ ਸਭ ਤੋਂ ਘੱਟ ਰੇਟ ਸੋਨਾਈ ਕੋਅਪਰੇਟਿਵ ਸੁਸਾਇਟੀ ਪੂਨੇ ਦਾ ੩੧੫ ਰੁਪਏ ਪ੍ਰਤੀ ਕਿਲੋ ਦੇਸੀ ਘਿਉ ਅਤੇ ੨੨੫ ਰੁਪਏ ਪ੍ਰਤੀ ਕਿਲੋ ਸੁੱਕਾ ਦੁੱਧ (ਜੀ.ਐਸ.ਟੀ. ਵੱਖਰਾ) ਸੀ। ਦੂਸਰੇ ਨੰਬਰ 'ਤੇ ਰਾਜਸਥਾਨ ਕੋਅਪਰੇਟਿਵ ਸੁਸਾਇਟੀ ਭੀਲਪੁਰ ਦਾ ਰੇਟ ੪੦੦ ਰੁਪਏ ਸਮੇਤ ਜੀ.ਐਸ.ਟੀ. ਸੀ ਅਤੇ ਤੀਸਰੇ ਨੰਬਰ 'ਤੇ ਪੰਜਾਬ ਸਹਿਕਾਰੀ ਦੁੱਧ ਉਤਪਾਦਕ ਸੰਘ, ਚੰਡੀਗੜ੍ਹ (ਵੇਰਕਾ) ਦਾ ਦੇਸੀ ਘਿਉ ਦਾ ਰੇਟ ੩੯੯ ਰੁਪਏ ਪ੍ਰਤੀ ਕਿਲੋ (ਜੀ.ਐਸ.ਟੀ. ਵੱਖਰਾ) ਅਤੇ ਸੁੱਕੇ ਦੁੱਧ ਦਾ ਰੇਟ ੨੫੦ ਰੁਪਏ ਪ੍ਰਤੀ ਕਿਲੋ (ਜੀ.ਐਸ.ਟੀ. ਵੱਖਰਾ) ਸੀ। ਟੈਂਡਰ ਦੀਆਂ ਸ਼ਰਤਾਂ ਤੇ ਨਿਯਮਾਂ ਅਨੁਸਾਰ ਸਭ ਤੋਂ ਘੱਟ ਰੇਟ ਵਾਲੀ ਸੋਨਾਈ ਕੋਅਪਰੇਟਿਵ ਡੇਅਰੀ ਪੂਨੇ ਦਾ ਰੇਟ ਪ੍ਰਵਾਨ ਕਰ ਲਿਆ ਗਿਆ। ਤਿੰਨ ਮਹੀਨੇ ਦੀ ਖ਼ਪਤ ਉਪਰ ਵੇਰਕੇ ਦੇ ਸੋਨਾਈ ਡੇਅਰੀ ਨਾਲੋਂ ਕੁੱਲ ੫ ਕਰੋੜ ੨੦ ਲੱਖ ੫੬ ਹਜ਼ਾਰ ੯੦੦ ਰੁਪਏ ਵੱਧ ਭਾਰ ਪੈਂਦਾ ਹੈ।

ਉਨ੍ਹਾਂ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਮੂਹ ਗੁਰਦੁਆਰਾ ਸਾਹਿਬਾਨ ਲਈ ਵੇਰਕਾ ਡੇਅਰੀ ਦਾ ੩੧ ਮਾਰਚ ੨੦੨੦ ਨੂੰ ਤਾਜੇ ਦੁੱਧ ਦਾ ੩੮ ਰੁਪਏ ਪ੍ਰਤੀ ਲੀਟਰ ਅਨੁਸਾਰ ਟੈਂਡਰ ਸਮਾਪਤ ਹੋ ਚੁੱਕਾ ਸੀ। ਤਾਲਾਬੰਦੀ ਦੌਰਾਨ ਵੇਰਕੇ ਨੂੰ ਇਸੇ ਰੇਟ 'ਤੇ ਸਪਲਾਈ ਜਾਰੀ ਰੱਖਣ ਲਈ ਕਿਹਾ ਗਿਆ ਸੀ। ਪਰੰਤੂ ਉਨ੍ਹਾਂ ਵੱਲੋਂ ਘੱਟੋ-ਘੱਟ ੪੨ ਰੁਪਏ ਪ੍ਰਤੀ ਲੀਟਰ ਦੇ ਹਿਸਾਬ ਨਾਲ ਦੁੱਧ ਦੀ ਸਪਲਾਈ ਦਿੱਤੀ ਗਈ। ਜਦੋਂ ਕਿ ਪੂਰੇ ਪੰਜਾਬ ਵਿਚ ਲਾਕਡਾਊਨ ਹੋਣ ਕਰਕੇ ਦੁੱਧ ਦਾ ਰੇਟ ਬਹੁਤ ਘੱਟ ਚੁੱਕਾ ਸੀ। ਜੋ ਗੱਲ ਸਹਿਕਾਰਤਾ ਮੰਤਰੀ ਸ. ਸੁਖਜਿੰਦਰ ਸਿੰਘ ਰੰਧਾਵਾ ਕਹਿੰਦੇ ਹਨ ਕਿ ਵੇਰਕਾ ਤੋਂ ਖਰੀਦ ਨਾ ਕਰਕੇ ੩.੫ ਲੱਖ ਦੁੱਧ ਉਤਪਾਦਕਾਂ ਦੇ ਢਿੱਡ 'ਤੇ ਲੱਤ ਵੱਜੀ ਹੈ, ਤਾਂ ਸ. ਰੰਧਾਵਾ ਨੂੰ ਇਹ ਗੱਲ ਸਮਝਣੀ ਚਾਹੀਦੀ ਹੈ ਕਿ ਪੰਜਾਬ ਵਿੱਚੋਂ ਵੇਰਕਾ ਤੋਂ ਇਲਾਵਾ ਹੋਰ ਬਹੁਤ ਸਾਰੀਆਂ ਕੰਪਨੀਆਂ ਵੀ ਕਿਸਾਨਾਂ ਤੋਂ ਦੁੱਧ ਦੀ ਖਰੀਦ ਕਰਦੀਆਂ ਹਨ ਜੋ ਵੇਰਕਾ ਤੋਂ ਵੀ ਚੰਗੇ ਰੇਟ ਦੇ ਰਹੀਆਂ ਹਨ। ਉਨ੍ਹਾਂ ਕਿਹਾ ਕਿ ਸਾਲ ੨੦੧੦ ਤੋਂ ਲੈ ਕੇ ਹੁਣ ਤੱਕ ਵੇਰਕਾ ਡੇਅਰੀ ਦਾ ਕੇਵਲ ਤਿੰਨ ਵਾਰ ਹੀ ਟੈਂਡਰ ਪ੍ਰਵਾਨ ਹੋਇਆ ਹੈ, ਜਿਸ ਵਿਚ ੦੧-੧੦-੨੦੧੩ ਤੋਂ ੩੧-੦੩-੨੦੧੪ ਤੱਕ (ਛੇ ਮਹੀਨੇ) ਫਿਰ ੦੧-੦੪-੨੦੧੮ ਤੋਂ ੩੧-੦੩-੨੦੨੦ ਤੱਕ (ਦੋ ਸਾਲ) ਸਪਲਾਈ ਦਿੱਤੀ ਗਈ। ਇਸ ਤੋਂ ਇਲਾਵਾ ਵੱਖ-ਵੱਖ ਸਮੇਂ ਪ੍ਰੀਮੀਅਰ ਐਗਰੀ ਫੂਡ, ਕਵਾਲਿਟੀ ਡੇਅਰੀ (ਇ.) ਦਿੱਲੀ, ਨੈਸ਼ਲੇ ਇੰਡੀਆ, ਪ੍ਰੀਮੀਅਰ ਐਗਰੀ ਫੂਡਜ ਯੂ.ਪੀ, ਸਮਰਿਤੀ ਪ੍ਰੋਡਕਟਸ ਲੁਧਿਆਣਾ, ਕਿਸਾਨ ਦੁੱਧ ਉਦਯੋਗ ਬਟਾਲਾ ਤੇ ਹੈਲਥਏਡ ਫੂਡਜ, ਪ੍ਰ. ਲਿਮ., ਮਹਿਤਾ, ਅੰਮ੍ਰਿਤਸਰ ਨੇ ਵੀ ਸ਼੍ਰੋਮਣੀ ਕਮੇਟੀ ਨੂੰ ਨਿਯਮਾਂ ਅਨੁਸਾਰ ਸਪਲਾਈ ਦਿੱਤੀ ਹੈ। ਉਨ੍ਹਾਂ ਕਿਹਾ ਕਿ ਸੋਨਾਈ ਕੰਪਨੀ ਨੇ ਇਸ ਤੋਂ ਪਹਿਲਾਂ ੦੧-੦੪-੨੦੧੫ ਤੋਂ ੩੦-੦੯-੨੦੧੫ ਤੀਕ ਵੀ ਸ਼੍ਰੋਮਣੀ ਕਮੇਟੀ ਨੂੰ ਹੋਏ ਟੈਂਡਰਾਂ ਮੁਤਾਬਿਕ ਦੁੱਧ ਪਦਾਰਥਾਂ ਦੀ ਸਪਲਾਈ ਕੀਤੀ ਸੀ। ਜਿਸ ਦੀ ਦਫ਼ਤਰੀ ਰਿਪੋਰਟਾਂ ਅਨੁਸਾਰ ਕੋਈ ਸ਼ਕਾਇਤ ਨਹੀਂ ਸੀ।

ਉਨ੍ਹਾਂ ਕਿਹਾ ਕਿ ਸ. ਰੰਧਾਵਾ ਨੂੰ ਆਪਣੇ ਮਹਿਕਮੇ ਦੀਆਂ ਨਕਾਮੀਆਂ ਨੂੰ ਸਿੱਖਾਂ ਦੀ ਸਿਰਮੌਰ ਸੰਸਥਾ 'ਤੇ ਸੁੱਟਣ ਦੀ ਬਜਾਏ ਮਹਿਕਮੇ ਵਿਚ ਸੁਧਾਰ ਕਰਕੇ ਲੋਕਾਂ ਦਾ ਵਿਸ਼ਵਾਸ ਬਹਾਲ ਕਰਨ ਵੱਲ

ਧਿਆਨ ਦੇਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਹੈਰਾਨੀ ਦੀ ਗੱਲ ਹੈ ਕਿ ਸਰਕਾਰੀ ਅਦਾਰੇ ਦੇ ਪੈਕ ੩੭ ਟੀਨਾਂ ਵਿੱਚੋਂ ੪੧ ਕਿਲੋ ੩੩੦ ਗ੍ਰਾਮ ਦੇਸੀ ਘਿਉ ਘੱਟ ਨਿਕਲਿਆ, ਜਿਸ ਸਬੰਧੀ ਮਿਲਕਫੈੱਡ ਦੇ ਐਮ.ਡੀ. ਨੂੰ ਪੱਤਰ ਲਿਖ ਕੇ ਜਾਣੂ ਕਰਵਾਇਆ ਗਿਆ ਸੀ, ਜਿਸ 'ਤੇ ਐਮ.ਡੀ. ਨੇ ਕੰਡੇ ਵਿਚ ਮੈਕੇਨੀਕਲ ਨੁਕਸ ਹੋਣ ਦਾ ਹਵਾਲਾ ਦਿੱਤਾ ਸੀ। ਉਨ੍ਹਾਂ ਕਿਹਾ ਕਿ ਸ. ਰੰਧਾਵਾ ਨੂੰ ਚਾਹੀਦਾ ਹੈ ਕਿ ਉਹ ਸਿੱਖਾਂ ਦੀ ਸਿਰਮੌਰ ਸੰਸਥਾ 'ਤੇ ਦੋਸ਼ ਲਗਾਉਣ ਦੀ ਬਜਾਏ ਆਪਣਾ ਮਹਿਕਮਾ ਠੀਕ ਕਰਨ ਦੀ ਬਣਦੀ ਜ਼ੁੰਮੇਵਾਰੀ ਨੂੰ ਸਮਝਣ। ਉਨ੍ਹਾਂ ਸਿੱਖ ਸੰਗਤਾਂ ਨੂੰ ਅਪੀਲ ਕੀਤੀ ਕਿ ਸ. ਰੰਧਾਵਾ ਦਾ ਬਿਆਨ ਪੂਰੀ ਤਰ੍ਹਾਂ ਸਿਆਸਤ ਤੋਂ ਪ੍ਰੇਰਤ ਹੈ ਇਸ ਵੱਲ ਧਿਆਨ ਨਾ ਦੇਣ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਮੈਂਬਰ ਸ. ਗੁਰਮੀਤ ਸਿੰਘ ਬੂਹ, ਸ. ਗੁਰਤੇਜ ਸਿੰਘ ਢੱਡੇ, ਮੁੱਖ ਸਕੱਤਰ ਡਾ. ਰੂਪ ਸਿੰਘ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਇੰਚਾਰਜ ਸ. ਲਖਬੀਰ ਸਿੰਘ ਡੋਗਰ ਵੀ ਹਾਜ਼ਰ ਸਨ। ੯ ਜੁਲਾਈ

# ਦੇਸੀ ਘਿਉ ਅਤੇ ਸੁੱਕੇ ਦੁੱਧ ਦੇ ਟੈਂਡਰ ਮਾਮਲੇ ਨੂੰ ਜਾਣਬੁਝ ਕੇ ਤੂਲ ਦੇਣਾ ਜਾਇਜ਼ ਨਹੀਂ-ਸਕੱਤਰ ਆਹਲੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਗੁਰਦੁਆਰਾ ਸਾਹਿਬਾਨ ਲਈ ਵਰਤੇ ਜਾਂਦੇ ਦੇਸੀ ਘਿਉ ਅਤੇ ਸੁੱਕੇ ਦੁੱਧ ਦੇ ਟੈਂਡਰ ਮਾਮਲੇ ਨੂੰ ਜਾਣਬੁਝ ਕੇ ਉਲਝਾਉਣ ਵਾਲਿਆਂ ਨੂੰ ਜ਼ਾਬਤੇ ਵਿਚ ਰਹਿਣ ਦੀ ਤਾੜਨਾ ਕੀਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੇ ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ ਨੇ ਕਿਹਾ ਕਿ ਕੁਝ ਲੋਕ ਨਿੱਜੀ ਹਿੱਤਾਂ ਲਈ ਸੰਗਤ ਨੂੰ ਗੁੰਮਰਾਹ ਕਰ ਰਹੇ ਹਨ, ਜਦਕਿ ਸ਼੍ਰੋਮਣੀ ਕਮੇਟੀ ਵੱਲੋਂ ਟੈਂਡਰ ਪ੍ਰਕਿਰਿਆ ਨਿਯਮਾਂ ਅਨੁਸਾਰ ਮੁਕੰਮਲ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਪਿਛਲੇ ਸਾਲ ਜਦੋਂ ਵੇਰਕਾ ਕੰਪਨੀ ਨੂੰ ਟੈਂਡਰ ਦਿੱਤਾ ਗਿਆ ਸੀ, ਤਾਂ ਉਸ ਵਕਤ ਵੀ ਕੁਝ ਲੋਕ ਉਲਟ ਬਿਆਨਬਾਜ਼ੀ ਕਰ ਰਹੇ ਸਨ। ਹਾਲਾਂਕਿ ਉਸ ਸਮੇਂ ਵੀ ਪੁੱਜੇ ਟੈਂਡਰਾਂ ਵਿੱਚੋਂ ਸਭ ਤੋਂ ਘੱਟ ਰੇਟ ਵਾਲੀ ਫਰਮ ਨੂੰ ਹੀ ਟੈਂਡਰ ਦਿੱਤਾ ਗਿਆ ਸੀ। ਉਨ੍ਹਾਂ ਕਿਹਾ ਕਿ ਇਸ ਵਾਰ ਸਭ ਤੋਂ ਘੱਟ ਰੇਟ ਸੋਨਾਈ ਕੋਅਪਰੇਟਿਵ ਸੁਸਾਇਟੀ ਦਾ ਹੋਣ ਕਰਕੇ ਉਸ ਨੂੰ ਤਿੰਨ ਮਹੀਨੇ ਦਾ ਟੈਂਡਰ ਦਿੱਤਾ ਗਿਆ ਹੈ। ਹੈਰਾਨੀ ਦੀ ਗੱਲ ਹੈ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਭ ਕੁਝ ਸਪੱਸ਼ਟ ਕਰਨ ਦੇ ਬਾਵਜੂਦ ਵੀ ਕੁਝ ਸਵਾਰਥੀ ਲੋਕ ਮਾਮਲੇ ਨੂੰ ਜਾਣ-ਬੁਝ ਕੇ ਉਭਾਰ ਰਹੇ ਹਨ। ਸ਼੍ਰੋਮਣੀ ਕਮੇਟੀ ਟੈਂਡਰ ਦੇਣ ਸਮੇਂ ਕੁਆਲਟੀ ਅਤੇ ਰੇਟ ਦੋਹਾਂ ਨੂੰ ਸਾਹਮਣੇ ਰੱਖਦੀ ਹੈ। ਸ. ਆਹਲੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸੰਗਤ ਨੂੰ ਜੁਆਬਦੇਹ ਹੈ ਅਤੇ ਕਿਸੇ ਵੀ ਤਰ੍ਹਾਂ ਘੱਟ ਕੀਮਤ 'ਤੇ ਮਿਲਦੀ ਵਸਤੂ ਨੂੰ ਮਹਿੰਗੀ ਨਹੀਂ ਖਰੀਦਿਆ ਜਾ ਸਕਦਾ। ਜੇਕਰ ਵੇਰਕਾ ਇਸ ਕੀਮਤ ਤੋਂ ਘੱਟ ਰੇਟ ਦੇਵੇਗੀ ਤਾਂ ਸ਼੍ਰੋਮਣੀ ਕਮੇਟੀ ਅਗਲਾ ਟੈਂਡਰ ਉਸ ਨੂੰ ਦੇਣ ਲਈ ਸੋਚੇਗੀ। ਪਰੰਤੂ ਜੇਕਰ ਰੇਟ ਵਿਚ ਇਸੇ ਤਰ੍ਹਾਂ ਵੱਡਾ ਫ਼ਰਕ ਪਾਇਆ ਗਿਆ ਤਾਂ ਇਹ ਸੰਭਵ ਨਹੀਂ ਹੋ ਸਕਦਾ। ਦੁੱਧ ਪਦਾਰਥਾਂ ਦੇ ਮਿਆਰ ਸਬੰਧੀ ਸ. ਆਹਲੀ ਨੇ ਕਿਹਾ ਕਿ ਭਾਵੇਂ ਕਿਸੇ ਵੀ ਸਹਿਕਾਰੀ ਸੁਸਾਇਟੀ ਦੇ ਪਦਾਰਥਾਂ ਦੀ ਕੁਆਲਟੀ ਚੈੱਕ ਕਰਨਾ ਉਸ ਸੂਬੇ ਦੀ ਸਰਕਾਰ ਦੀ ਜ਼ੁੰਮੇਵਾਰੀ ਹੁੰਦੀ ਹੈ। ਪਰੰਤੂ ਫਿਰ ਵੀ ਸ਼੍ਰੋਮਣੀ ਕਮੇਟੀ ਸਮੇਂ ਸਮੇਂ ਮਿਆਦ ਚੈੱਕ ਕਰਦੀ ਰਹਿੰਦੀ ਹੈ। ਪਹਿਲੀਆਂ ਫਰਮਾਂ ਦੀ ਸਪਲਾਈ ਦੀ ਵੀ ਜਾਂਚ ਹੁੰਦੀ ਰਹੀ ਹੈ ਅਤੇ ਹੁਣ ਵਾਲੀ ਫਰਮ ਦੇ ਪਦਾਰਥਾਂ ਨੂੰ ਸਮੇਂ ਸਮੇਂ ਪਰਖਿਆ ਜਾਂਦਾ ਰਹੇਗਾ। ਸ. ਆਹਲੀ ਨੇ ਕਿਹਾ ਕਿ ਇਸ ਮਾਮਲੇ ਨੂੰ ਬਾਰ-ਬਾਰ ਮੁੱਦਾ

ਬਣਾਉਣਾ ਸੰਗਤ ਦੀ ਭਾਵਨਾਵਾਂ ਨਾਲ ਖਿਲਵਾੜ ਹੈ ਅਤੇ ਅਜਿਹਾ ਕਰਨ ਵਾਲਿਆਂ ਨੂੰ ਸੰਸਥਾ ਦਾ ਅਕਸ ਖਰਾਬ ਕਰਨ ਤੋਂ ਬਾਜ਼ ਆਉਣਾ ਚਾਹੀਦਾ ਹੈ। ੧੯ ਜੁਲਾਈ

# ਸ਼੍ਰੋਮਣੀ ਕਮੇਟੀ ਨੇ ਸ਼ਰਧਾ ਨਾਲ ਮਨਾਇਆ ਭਾਈ ਤਾਰੂ ਸਿੰਘ ਜੀ ਦਾ ਸ਼ਹੀਦੀ ਦਿਹਾੜਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਤਾਰੂ ਸਿੰਘ ਦਾ ਸ਼ਹੀਦੀ ਦਿਹਾੜਾ ਸ਼ਰਧਾ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਰਾਏ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਨਾਲ ਸੰਗਤ ਨੂੰ ਜੋੜਿਆ। ਇਸ ਮੌਕੇ ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸ਼ਹੀਦ ਭਾਈ ਤਾਰੂ ਸਿੰਘ ਦੇ ਇਤਿਹਾਸ ਤੋਂ ਸੰਗਤ ਨੂੰ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਮਹਾਨ ਸ਼ਹੀਦ ਭਾਈ ਤਾਰੂ ਸਿੰਘ ਦਾ ਜੀਵਨ ਸਾਡੇ ਲਈ ਪ੍ਰੇਰਨਾ ਸਰੋਤ ਹੈ। ਭਾਈ ਤਾਰੂ ਸਿੰਘ ਗੁਰੂ ਸਾਹਿਬਾਨ ਦੇ ਦਰਸਾਏ ਮਾਰਗ 'ਤੇ ਚੱਲਣ ਵਾਲੇ ਅਣਖੀ ਤੇ ਸਿਦਕੀ ਸਿੱਖ ਸਨ, ਜਿਨ੍ਹਾਂ ਨੇ ਸਿੱਖੀ ਕੇਸਾਂ ਸਵਾਸਾਂ ਨਾਲ ਨਿਭਾਉਂਦਿਆਂ ਸ਼ਹਾਦਤ ਦਿੱਤੀ। ਉਨ੍ਹਾਂ ਕਿਹਾ ਕਿ ਭਾਈ ਸਾਹਿਬ ਦਾ ਜੀਵਨ ਇਕ ਮਿਸਾਲ ਹੈ, ਜਿਸ ਦੀ ਪ੍ਰੇਰਣਾ ਬੱਚਿਆਂ ਅਤੇ ਨੌਜੁਆਨਾਂ ਦੀ ਦੇਣੀ ਚਾਹੀਦੀ ਹੈ ਤਾਂ ਜੋ ਉਹ ਸਿੱਖੀ ਸਰੂਪ ਵਿਚ ਪ੍ਰਪੱਕ ਰਹਿਣ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ ਨੇ ਕਿਹਾ ਕਿ ਸਿੱਖ ਕੌਮ ਦਾ ਇਤਿਹਾਸ ਕੁਰਬਾਨੀਆਂ ਭਰਿਆ ਹੈ ਅਤੇ ਸਿੱਖ ਯੋਧਿਆਂ ਨੇ ਆਪਣੀ ਜਾਨ ਦੀ ਪ੍ਰਵਾਹ ਕੀਤੇ ਬਿਨਾ ਕੌਮ ਦੀ ਚੜ੍ਹਦੀ ਕਲਾ ਲਈ ਕਾਰਜ ਕੀਤੇ। ਸ਼ਹੀਦ ਭਾਈ ਤਾਰੂ ਸਿੰਘ ਸਿੱਖ ਕੌਮ ਦੇ ਮਹਾਨ ਸ਼ਹੀਦ ਹਨ, ਉਨ੍ਹਾਂ ਦੀ ਕੁਰਬਾਨੀ ਕੌਮ ਦੀ ਨੌਜੁਆਨ ਪੀੜ੍ਹੀ ਲਈ ਰਾਹ-ਦਸੇਰਾ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਮਨਜੀਤ ਸਿੰਘ ਭੂਰਾਕੋਹਨਾ, ਸ. ਕੁਲਦੀਪ ਸਿੰਘ ਤੇੜਾ, ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਮਨਜੀਤ ਸਿੰਘ ਬਾਠ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਸਕੱਤਰ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸੁਲੱਖਣ ਸਿੰਘ ਭੰਗਾਲੀ, ਸ. ਗੁਰਮੀਤ ਸਿੰਘ ਬੁੱਟਰ, ਸ. ਸਿਮਰਜੀਤ ਸਿੰਘ ਕੰਗ, ਸ. ਗੁਰਬਚਨ ਸਿੰਘ ਲੇਹਲ, ਸ. ਹਰਜੀਤ ਸਿੰਘ ਲਾਲੂਘੁੰਮਣ, ਵਧੀਕ ਮੈਨੇਜਰ ਸ. ਬਘੇਲ ਸਿੰਘ, ਸ. ਨਿਸ਼ਾਨ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸ. ਪਲਵਿੰਦਰ ਸਿੰਘ ਚਿੱਟਾ, ਇੰਚਾਰਜ ਪ੍ਰੋ. ਸੁਖਦੇਵ ਸਿੰਘ, ਸ. ਮਨਜੀਤ ਸਿੰਘ, ਸ. ਨਿਰਵੈਲ ਸਿੰਘ, ਸਮੇਤ ਸੰਗਤਾਂ ਹਾਜ਼ਰ ਸਨ। ੧੯ ਜੁਲਾਈ

# ਜਥੇਦਾਰ ਸਾਹਿਬ ਨੂੰ ਨਸੀਹਤ ਦੇਣ ਤੋਂ ਪਹਿਲਾਂ ਸੁਨੀਲ ਜਾਖੜ ਦਿੱਲੀ ਦੀਆਂ ਕੰਧਾਂ ਦੀ ਹੂਕ ਸੁਣੇ -ਭਾਈ ਮਹਿਤਾ

ਅੰਮ੍ਰਿਤਸਰ- ਪੰਜਾਬ ਕਾਂਗਰਸ ਦੇ ਪ੍ਰਧਾਨ ਸੁਨੀਲ ਜਾਖੜ ਵੱਲੋਂ ਇੱਕ ਟੀਵੀ ਚੈਨਲ ਨਾਲ ਗੱਲਬਾਤ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਨਸੀਹਤ ਦੇਣ ਦਾ ਸਖਤ ਨੋਟਿਸ ਲੈਂਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ ਨੇ ਕਿਹਾ ਹੈ ਕਿ ਜਾਖੜ ਸਮੇਤ ਕਾਂਗਰਸ ਦਾ ਕੋਈ ਵੀ ਆਗੂ ਪੰਥ ਜਾਂ ਸ੍ਰੀ ਅਕਾਲ ਤਖਤ ਸਾਹਿਬ ਦੀ ਗੱਲ ਕਰਨ ਦਾ ਹੱਕ ਨਹੀਂ ਰੱਖਦਾ। ਉਨ੍ਹਾਂ ਕਿਹਾ ਕਿ ਕਾਂਗਰਸ ਦੇ ਆਗੂ ਪਹਿਲਾਂ ਆਪਣੇ ਅੰਦਰ ਝਾਤੀ ਮਾਰਨ।

ਭਾਈ ਮਹਿਤਾ ਨੇ ਜਾਰੀ ਇੱਕ ਬਿਆਨ ਵਿਚ ਜਾਖੜ ਨੂੰ ਕਰਾਰਾ ਜਵਾਬ ਦਿੰਦਿਆਂ ਆਖਿਆ ਕਿ ਤੁਸੀਂ ਤੇ ਤੁਹਾਡੀ ਪਾਰਟੀ ਨੇ ਤਾਂ ਹਮੇਸ਼ਾਂ ਹੀ ਸਿੱਖਾਂ ਦਾ ਵਿਨਾਸ਼ ਕੀਤਾ, ਹਜ਼ਾਰਾਂ ਬੇਦੋਸ਼ੇ ਸਿੱਖ ਨੌਜਵਾਨਾਂ ਨੂੰ ਕੋਹ ਕੋਹ ਕੇ ਮਾਰਿਆ ਅਤੇ ਇੱਕ ਦਹਾਕੇ ਤੋਂ ਵੱਧ ਪੰਜਾਬ ਦੀ ਧਰਤੀ 'ਤੇ ਰੱਜ ਕੇ ਖੂਨ ਦੀ ਹੋਲੀ ਖੇਡੀ। ਦਿੱਲੀ, ਕਾਨ੍ਹਪੁਰ, ਬੁਕਾਰੋ ਆਦਿ ਥਾਵਾਂ ਦਾ ਸਿੱਖ ਕਤਲੇਆਮ ਅਤੇ ਜੂਨ ੧੯੮੪ ਦਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੇ ਸ੍ਰੀ ਅਕਾਲ ਤਖਤ ਸਾਹਿਬ 'ਤੇ ਕੀਤਾ ਗਿਆ ਹਮਲਾ ਤੁਹਾਡੀ ਹੀ ਪਾਰਟੀ ਦਾ ਕਰੂਰ ਕਾਰਾ ਹੈ। ਅੱਜ ਤੁਸੀਂ ਸ੍ਰੀ ਅਕਾਲ ਤਖਤ ਸਾਹਿਬ ਦੀ ਗੱਲ ਕਿਸ ਮੂੰਹ ਨਾਲ ਕਰ ਰਹੇ ਹੋ? ਸਚਾਈ ਤਾਂ ਇਹ ਹੈ ਕਿ ਤੁਹਾਡੀਆਂ ਕਰਤੂਤਾਂ ਕਰਕੇ ਤੁਹਾਡੇ ਲਈ ਚੱਪਣੀ ਵਿਚ ਨੱਕ ਡੋਬ ਕੇ ਮਰਨ ਤੋਂ ਬਿਨ੍ਹਾਂ ਹੁਣ ਹੋਰ ਕੋਈ ਚਾਰਾ ਨਹੀਂ ਹੈ।

ਭਾਈ ਮਹਿਤਾ ਨੇ ਆਖਿਆ ਕਿ ਸ੍ਰੀ ਅਕਾਲ ਤਖਤ ਸਾਹਿਬ ਸਿੱਖ ਕੌਮ ਦਾ ਪ੍ਰਭੂ ਸੱਤਾ ਸੰਪੰਨ ਸਰਬ ਉਚ ਅਸਥਾਨ ਹੈ। ਇਸ ਨੇ ਹਮੇਸ਼ਾ ਕੌਮ ਨੂੰ ਸਮੇਂ ਸਮੇਂ ਅਗਵਾਈ ਦਿੱਤੀ ਹੈ। ਇਸ ਦੇ ਮਾਨਯੋਗ ਜਥੇਦਾਰ ਸਾਹਿਬ ਚੰਗੀ ਤਰ੍ਹਾਂ ਜਾਣਦੇ ਹਨ ਕਿ ਪੰਥ ਦੀ ਅਗਾਵਈ ਕਿਵੇਂ ਕਰਨੀ ਹੈ ਅਤੇ ਪੰਥ ਵਿਰੋਧੀ ਸ਼ਕਤੀਆਂ ਵੱਲੋਂ ਕੀਤੇ ਜਾਂਦੇ ਹਮਲਿਆਂ ਤੇ ਸਾਜਿਸ਼ਾਂ ਦਾ ਜਵਾਬ ਕਿਵੇਂ ਦੇਣਾ ਹੈ। ਭਾਈ ਮਹਿਤਾ ਨੇ ਕਿਹਾ ਕਿ ਜਾਖੜ ਜੀ, ਘੱਟ ਗਿਣਤੀਆਂ ਦਾ ਫਿਕਰ ਛੱਡਣ ਲਈ ਜਥੇਦਾਰ ਸਾਹਿਬ ਨੂੰ ਕਹਿਣ ਤੋਂ ਪਹਿਲਾਂ ਆਪਣੀ ਪਾਰਟੀ ਦੇ ਪਿਛੋਕੜ ਵੱਲ ਝਾਤੀ ਮਾਰੋ ਕਿ ਤੁਸੀਂ ਕਿਵੇਂ ਵੋਟ ਦੀ ਖਾਤਰ ਘੱਟ ਗਿਣਤੀਆਂ ਨੂੰ ਦਬਾਇਆ। ਜੇਕਰ ਅੱਜ ਸਿੱਖਾਂ ਅੰਦਰ ਕੋਈ ਬੇਗਾਨਗੀ ਦੀ ਭਾਵਨਾ ਦਾ ਅਹਿਸਾਸ ਪਨਪ ਰਿਹਾ ਹੈ ਤਾਂ ਉਸ ਦੀ ਦੋਸ਼ੀ ਕਾਂਗਰਸ ਹੈ। ਵੱਖਵਾਦੀ ਭਾਵਨਾ ਤੇ ੨੦੨੦ ਵਰਗੇ ਵਿਚਾਰ ਵੀ ਤੁਹਾਡੇ ਕਾਲੇ ਕਾਰਨਾਮਿਆਂ ਦੀ ਦੇਣ ਹਨ। ਕਿਉਂਕਿ ਦੇਸ਼ ਦੇ ਆਜ਼ਾਦ ਹੋਣ ਤੋਂ ਲੈ ਕੇ ਹੁਣ ਤੱਕ ਕਾਂਗਰਸ ਦੀ ਨੀਅਤ ਪੰਜਾਬ ਤੇ ਸਿੱਖ ਮਾਰੂ ਰਹੀ, ਜਿਸ ਕਾਰਨ ਸਿੱਖਾਂ ਅੰਦਰ ਬੇਗਾਨਗੀ ਪੈਦਾ ਹੁੰਦੀ ਰਹੀ ਹੈ। ਉਨ੍ਹਾਂ ਕਿਹਾ ਕਿ 'ਯਿਹ ਘਰ ਸਭ ਤੁਮ੍ਹਾਰੇ ਬਸਾਏ ਹੂਏ ਹੈਂ' ਦੀ ਕਹਾਵਤ ਤੁਹਾਡੇ 'ਤੇ ਠੀਕ ਢੁਕਦੀ ਹੈ। ਭਾਈ ਮਹਿਤਾ ਨੇ ਕਿਹਾ ਕਿ ਕਾਂਗਰਸ ਦੀਆਂ ਕਰਤੂਤਾਂ ਨੇ ਸਿੱਖਾਂ ਨੂੰ ਸੈਂਕੜੇ ਸਾਲ ਪਿੱਛੇ ਸੁੱਟਿਆ ਹੈ। ਜਾਖੜ ਜੀ ਸਿਧਾਂਤਕ, ਆਰਥਿਕ, ਰਾਜਨੀਤਿਕ ਤੇ ਸਭਿਆਚਾਰਕ ਤਬਾਹੀ ਤੁਸੀਂ ਹੀ ਕੀਤੀ ਹੈ। ਭਾਰਤ ਦੇ ਅਮਨ ਚੈਨ ਨੂੰ ਕਾਂਗਰਸ ਨੇ ਹੀ ਲਾਂਬੂ ਲਾਇਆ। ਤੁਸੀਂ ਹਮੇਸ਼ਾ ਘੱਟ ਗਿਣਤੀ ਸਿੱਖਾਂ ਦੀ ਹੋਂਦ ਹਸਤੀ ਖਤਮ ਕਰਨ ਦੇ ਮਨਸੂਬੇ ਬਣਾਉਂਦੇ ਰਹੇ। ਜੇਕਰ ਏਨੇ ਹੀ ਪੰਥ ਦੇ ਹਮਦਰਦ ਹੋ ਤਾਂ ਪਹਿਲਾਂ ਸਿੱਖ ਕਤਲੇਆਮ ਦੀ ਮੁਆਫੀ ਮੰਗੋ। ਅੱਜ ਵੀ ਦਿੱਲੀ ਦੀਆਂ ਗਲੀਆਂ ਤੁਹਾਨੂੰ ਲਾਹਨਤਾਂ ਪਾ ਰਹੀਆਂ ਹਨ। ਜਾਖੜ ਜੀ ਜੇਕਰ ਤੁਹਾਡੀ ਥੋੜੀ ਵੀ ਜ਼ਮੀਰ ਜਿਊਂਦੀ ਹੈ ਤਾਂ ਦਿੱਲੀ ਦੀਆਂ ਉਨ੍ਹਾਂ ਗਲੀਆਂ ਤੇ ਮਹੱਲਿਆਂ ਦੀਆਂ ਕੰਧਾਂ ਦੀ ਹੂਕ ਨੂੰ ਕੰਨ ਲਾ ਕੇ ਸੁਣੋ। ਉਨ੍ਹਾਂ ਕਿਹਾ ਕਿ ਬੇਦੋਸ਼ੇ ਮਾਰੇ ਗਏ ਸਿੱਖਾਂ ਦੀ ਆਤਮਾ ਤੁਹਾਨੂੰ ਕਦੇ ਮੁਆਫ ਨਹੀਂ ਕਰੇਗੀ। ਭਾਈ ਮਹਿਤਾ ਨੇ ਸੁਨੀਲ ਜਾਖੜ ਨੂੰ ਸਖਤ ਸ਼ਬਦਾਂ ਵਿਚ ਚਿਤਾਵਨੀ ਦਿੰਦਿਆਂ ਕਿਹਾ ਕਿ ਆਪਣੀ ਜ਼ੁਬਾਨ ਨੂੰ ਲਗਾਮ ਪਾਓ, ਆਪਣੇ ਸ਼ਬਦਾਂ ਦੀ ਤੁਰੰਤ ਮੁਆਫੀ ਮੰਗੋ ਅਤੇ ਅੱਗੇ ਤੋਂ ਅਜਿਹੇ ਵਿਵਾਦਤ ਬਿਆਨ ਦੇ ਕੇ ਪੰਜਾਬ ਦੇ ਮਾਹੌਲ ਨੂੰ ਖਰਾਬ ਨਾ ਕਰੋ। ੧੨ ਜੁਲਾਈ

# ਡੀ.ਸੀ. ਸ. ਗੁਰਪ੍ਰੀਤ ਸਿੰਘ ਖਹਿਰਾ ਸੇਵਾ ਸੰਭਾਲਣ ਤੋਂ ਪਹਿਲਾਂ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

ਅੰਮ੍ਰਿਤਸਰ- ਗੁਰੂ ਨਗਰੀ ਸ੍ਰੀ ਅੰਮ੍ਰਿਤਸਰ ਦੇ ਨਵ ਨਿਯੁਕਤ ਡਿਪਟੀ ਕਮਿਸ਼ਨਰ ਸ. ਗੁਰਪ੍ਰੀਤ ਸਿੰਘ ਖਹਿਰਾ ਆਈ.ਏ.ਐੱਸ. ਨੇ ਸੇਵਾ ਸੰਭਾਲਣ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ

*(ਬਾਕੀ ਪੰਨਾ ੪੩ 'ਤੇ)*



ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਪ੍ਰੈੱਸ ਨੂੰ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ। ਉਨ੍ਹਾਂ ਨਾਲ ਭਾਈ ਰਜਿੰਦਰ ਸਿੰਘ ਮਹਿਤਾ ਸੀਨੀ:ਮੀਤ ਪ੍ਰਧਾਨ, ਸ. ਗੁਰਬਖ਼ਸ਼ ਸਿੰਘ ਖ਼ਾਲਸਾ ਜੂਨੀ:ਮੀਤ ਪ੍ਰਧਾਨ, ਸ. ਹਰਜਿੰਦਰ ਸਿੰਘ ਧਾਮੀ ਜਨਰਲ ਸਕੱਤਰ ਅਤੇ ਹੋਰ। (12 ਜੁਲਾਈ)



ਆਨਲਾਈਨ ਗੱਤਕਾ ਮੁਕਾਬਲਿਆਂ ਦੌਰਾਨ ਜੇਤੂ ਰਹੀਆਂ ਟੀਮਾਂ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ। ਨਾਲ ਹਨ ਅੰਤ੍ਰਿੰਗ ਮੈਂਬਰ ਸ. ਭੁਪਿੰਦਰ ਸਿੰਘ ਅਸੰਧ, ਸਕੱਤਰ ਸ. ਮਨਜੀਤ ਸਿੰਘ ਬਾਠ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ ਅਤੇ ਹੋਰ। (21 ਜੁਲਾਈ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਪਾਕਿਸਤਾਨ 'ਚ ਹਾਦਸੇ ਦੌਰਾਨ ਮਾਰੇ ਗਏ ਸਿੱਖਾਂ ਨਮਿਤ ਕਰਵਾਏ ਗਏ ਸ਼ਰਧਾਂਜਲੀ ਸਮਾਗਮ ਮੌਕੇ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਅਤੇ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰ, ਅਧਿਕਾਰੀ ਤੇ ਸੰਗਤਾਂ। (12 ਜੁਲਾਈ)



ਸ਼੍ਰੋਮਣੀ ਕਮੇਟੀ ਮੈਂਬਰ ਸ. ਅਜਮੇਰ ਸਿੰਘ ਖੇੜਾ ਵੱਲੋਂ ਲੰਗਰ ਲਈ ਇੱਕ ਲੱਖ ਰੁਪਏ ਦੀ ਰਾਸ਼ੀ ਭੇਟ ਕਰਨ ਮੌਕੇ ਉਨ੍ਹਾਂ ਸਨਮਾਨਿਤ ਕਰਦੇ ਹੋਏ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਅਤੇ ਹੋਰ। (1 ਜੁਲਾਈ)



ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ 400 ਸਾਲਾ ਪ੍ਰਕਾਸ਼ ਪੁਰਬ ਨੂੰ ਸਮਰਪਿਤ ਗੁਰਦੁਆਰਾ ਸਾਹਿਬ ਕੈਂਬੋਵਾਲ ਵਿਖੇ ਕਰਵਾਏ ਗਏ ਕੁਇਜ਼ ਮੁਕਾਬਲਿਆਂ ਦੌਰਾਨ ਬੱਚਿਆਂ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ।




ਗੁਰਦੁਆਰਾ ਸਾਹਿਬ ਸ਼ਹੀਦ ਭਾਈ ਮਨੀ ਸਿੰਘ ਜੀ ਕੈਂਬੋਵਾਲ ਵਿਖੇ ਫਲਦਾਰ ਬੂਟੇ ਲਗਾਉਂਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਅਤੇ ਹੋਰ।



ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਵਿਖੇ ਚੱਲ ਰਹੀ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਲੜੀਵਾਰ ਕਥਾ ਦੀ ਸੰਪੂਰਨਤਾ ਸਮੇਂ ਭਾਈ ਜਗਤਾਰ ਸਿੰਘ ਕਥਾਵਾਚਕ ਨੂੰ ਸਨਮਾਨਿਤ ਕਰਦੇ ਹੋਏ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ। ਨਾਲ ਹਨ ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ ਤੇ ਹੋਰ।



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਇਕੱਤਰਤਾ ਹਾਲ 'ਚ ਪ੍ਰੈੱਸ ਨੂੰ ਸੰਬੋਧਨ ਕਰਦੇ ਹੋਏ ਸੀਨੀ:ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ। ਨਾਲ ਹਨ ਜਨਰਲ ਸਕੱਤਰ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਮੈਂਬਰ ਸ. ਗੁਰਤੇਜ ਸਿੰਘ ਢੱਡੇ ਤੇ ਸ. ਗੁਰਮੀਤ ਸਿੰਘ ਬੂਹ, ਮੁੱਖ ਸਕੱਤਰ ਡਾ. ਰੂਪ ਸਿੰਘ ਅਤੇ ਹੋਰ। (9 ਜੁਲਾਈ)



ਗੁਰਦੁਆਰਾ ਗੁਰੂਸਰ ਸਤਲਾਣੀ ਸਾਹਿਬ ਵਿਖੇ ਬਾਗ ਸਥਾਪਤ ਕਰਨ ਦੀ ਆਰੰਭਤਾ ਮੌਕੇ ਸੀਨੀ:ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਮੁੱਖ ਸਕੱਤਰ ਡਾ. ਰੂਪ ਸਿੰਘ, ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲੇ, ਅੰਤ੍ਰਿੰਗ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ ਅਤੇ ਹੋਰ। (6 ਜੁਲਾਈ)



ਅੰਮ੍ਰਿਤਸਰ ਦੇ ਨਵੇਂ ਡਿਪਟੀ ਕਮਿਸ਼ਨਰ ਸ. ਗੁਰਪ੍ਰੀਤ ਸਿੰਘ ਖਹਿਰਾ ਨੂੰ ਸ੍ਰੀ ਦਰਬਾਰ ਸਾਹਿਬ ਵਿਖੇ ਨਤਮਸਤਕ ਹੋਣ ਸਮੇਂ ਸਨਮਾਨਿਤ ਕਰਦੇ ਹੋਏ ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ, ਮੈਨੇਜਰ ਸ. ਮੁਖਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ ਤੇ ਹੋਰ। (31 ਜੁਲਾਈ)



ਭਾਈ ਤਾਰੂ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਅਰਦਾਸ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਅਧਿਕਾਰੀ, ਕਰਮਚਾਰੀ ਅਤੇ ਸੰਗਤਾਂ। (16 ਜੁਲਾਈ)



ਧਰਮ ਪ੍ਰਚਾਰ ਕਮੇਟੀ ਵੱਲੋਂ ਲਈ ਜਾਂਦੀ ਸਾਲਾਨਾ ਧਾਰਮਿਕ ਪ੍ਰੀਖਿਆ-2019 ਦਾ ਨਤੀਜਾ ਜਾਰੀ ਕਰਨ ਮੌਕੇ ਸੀਨੀ:ਮੀਤ ਪ੍ਰਧਾਨ ਭਾਈ ਰਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਰਾਮ ਸਿੰਘ, ਮੁੱਖ ਸਕੱਤਰ ਡਾ. ਰੂਪ ਸਿੰਘ, ਸਕੱਤਰ ਸ. ਮਨਜੀਤ ਸਿੰਘ ਬਾਠ ਅਤੇ ਹੋਰ। (6 ਜੁਲਾਈ)



ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਅਮਰੀਕਾ ਨਿਵਾਸੀ ਸ. ਸਤਵਿੰਦਰ ਸਿੰਘ ਮੰਡਾਲੀ ਵੱਲੋਂ ਭੇਜੀ ਇੱਕ ਲੱਖ ਪੰਜ ਹਜ਼ਾਰ ਰੁਪਏ ਦੀ ਰਾਸ਼ੀ ਮੈਨੇਜਰ ਸ. ਮੁਖਤਾਰ ਸਿੰਘ ਨੂੰ ਸੌਂਪਣ ਮੌਕੇ ਸ਼੍ਰੋਮਣੀ ਕਮੇਟੀ ਦੇ ਜੂਨੀ:ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ ਅਤੇ ਹੋਰ। (24 ਜੁਲਾਈ)




ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਕਣਕ ਦੀ ਸੇਵਾ ਲੈ ਕੇ ਪੁੱਜੇ ਮੁਸਲਿਮ ਭਾਈਚਾਰੇ ਦੇ ਮੈਂਬਰਾਂ ਨੂੰ ਸਨਮਾਨਿਤ ਕਰਦੇ ਹੋਏ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਮੈਨੇਜਰ ਸ. ਮੁਖਤਾਰ ਸਿੰਘ ਤੇ ਵਧੀਕ ਮੈਨੇਜਰ ਸ. ਰਾਜਿੰਦਰ ਸਿੰਘ ਰੂਬੀ। (10 ਜੁਲਾਈ)



ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਮਾਇਆ ਭੇਟ ਕਰਨ 'ਤੇ ਸਿੱਖ ਮਿਸ਼ਨ ਹਰਿਆਣਾ ਦੇ ਇੰਚਾਰਜ ਭਾਈ ਮੰਗਪ੍ਰੀਤ ਸਿੰਘ ਨੂੰ ਸਨਮਾਨਿਤ ਕਰਦੇ ਹੋਏ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਡਾ. ਰੂਪ ਸਿੰਘ, ਸ. ਸੁਖਦੇਵ ਸਿੰਘ ਭੂਰਾ ਕੋਹਨਾ, ਸ. ਮੁਖਤਾਰ ਸਿੰਘ ਅਤੇ ਹੋਰ। (6 ਜੁਲਾਈ)



ਸ਼੍ਰੋਮਣੀ ਕਮੇਟੀ 'ਚ ਇੰਚਾਰਜ ਵਜੋਂ ਸੇਵਾ ਨਿਭਾ ਰਹੇ ਸ. ਕਰਨਜੀਤ ਸਿੰਘ ਨੂੰ ਸੇਵਾ ਮੁਕਤੀ ਸਮੇਂ ਸਨਮਾਨਿਤ ਕਰਦੇ ਹੋਏ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਮੁੱਖ ਸਕੱਤਰ ਡਾ. ਰੂਪ ਸਿੰਘ, ਸਕੱਤਰ ਸ. ਮਨਜੀਤ ਸਿੰਘ ਬਾਠ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ ਅਤੇ ਹੋਰ।



ਸ਼੍ਰੋਮਣੀ ਕਮੇਟੀ ਦੇ ਗੁਰਦੁਆਰਾ ਇੰਸਪੈਕਟਰ ਸ. ਕੁਲਬੀਰ ਸਿੰਘ ਨੂੰ ਸੇਵਾ ਮੁਕਤ ਹੋਣ 'ਤੇ ਸਨਮਾਨਤ ਕਰਦੇ ਹੋਏ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਨਿੱਜੀ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਸਕੱਤਰ ਸ. ਮਨਜੀਤ ਸਿੰਘ ਬਾਠ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਪ੍ਰਤਾਪ ਸਿੰਘ ਅਤੇ ਹੋਰ।



ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਭਾਈ ਗੁਰਵੰਤ ਸਿੰਘ ਨੂੰ ਸੇਵਾ ਮੁਕਤ ਹੋਣ 'ਤੇ ਸਨਮਾਨਿਤ ਕਰਦੇ ਹੋਏ ਸਕੱਤਰ ਸ. ਮਨਜੀਤ ਸਿੰਘ ਬਾਠ ਅਤੇ ਹੋਰ।

(ਪੰਨਾ ੩੪ ਦਾ ਬਾਕੀ)

ਨਤਮਸਤਕ ਹੋ ਕੇ ਆਪਣੀ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਮੌਕੇ ਉਨ੍ਹਾਂ ਨਾਲ ਆਈ.ਏ.ਐੱਸ. ਸ. ਸ਼ਿਵਦੁਲਾਰ ਸਿੰਘ ਢਿੱਲੋਂ ਤੇ ਐਸ.ਡੀ.ਐਮ. ਸ੍ਰੀ ਵਿਕਾਸ ਹੀਰਾ ਵੀ ਮੌਜੂਦ ਸਨ। ਸ. ਖਹਿਰਾ ਨੂੰ ਡਿਪਟੀ ਕਮਿਸ਼ਨਰ ਬਣਨ ਮਗਰੋਂ ਪਹਿਲੀ ਵਾਰ ਪਾਵਨ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਣ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਸਕੱਤਰ ਸ. ਮਹਿੰਦਰ ਸਿੰਘ ਆਹਲੀ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ ਤੇ ਮੈਨੇਜਰ ਸ. ਮੁਖਤਾਰ ਸਿੰਘ ਨੇ ਗੁਰੂ ਬਖਸ਼ਿਸ਼ ਸਿਰੋਪਾਓ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਿਹਰੀ ਮਾਡਲ ਅਤੇ ਧਾਰਮਿਕ ਪੁਸਤਕਾਂ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਯਾਤਰੂ ਕਿਤਾਬ ਵਿਚ ਡਿਪਟੀ ਕਮਿਸ਼ਨਰ ਸ. ਗੁਰਪ੍ਰੀਤ ਸਿੰਘ ਖਹਿਰਾ ਆਈ.ਏ.ਐੱਸ. ਨੇ ਆਪਣੀਆਂ ਭਾਵਨਾਵਾਂ ਵਿਅਕਤ ਕਰਦਿਆਂ ਲਿਖਿਆ ਕਿ "ਮੈਨੂੰ ਪ੍ਰਮਾਤਮਾ ਦੀ ਬਖਸ਼ਿਸ਼ ਨਾਲ ਸ੍ਰੀ ਅੰਮ੍ਰਿਤਸਰ ਦੇ ਡੀ.ਸੀ. ਵਜੋਂ ਸੇਵਾ ਦਾ ਮੌਕਾ ਮਿਲਿਆ ਹੈ। ਅੱਜ ਸ੍ਰੀ ਦਰਬਾਰ ਸਾਹਿਬ ਵਿਖੇ ਗੁਰੂ ਸਾਹਿਬ ਅੱਗੇ ਅਰਦਾਸ ਕੀਤੀ ਹੈ ਕਿ ਸੇਵਾ ਕਰਦਿਆਂ ਗੁਰੂ ਸਾਹਿਬ ਹਮੇਸ਼ਾਂ ਸੇਧ ਦਿੰਦੇ ਰਹਿਣ।" ਇਸ ਮੌਕੇ ਉਨ੍ਹਾਂ ਕਿਹਾ ਕਿ ਸ੍ਰੀ ਅੰਮ੍ਰਿਤਸਰ ਗੁਰੂ ਸਾਹਿਬਾਨ ਵੱਲੋਂ ਵਰੋਸਾਈ ਇਤਿਹਾਸਕ ਨਗਰੀ ਹੈ ਅਤੇ ਉਹ ਇਸ ਦੇ ਇਤਿਹਾਸ ਅਤੇ ਰਵਾਇਤਾਂ ਦੀ ਸੇਧ ਵਿਚ ਸੇਵਾ ਕਰਨ ਲਈ ਯਤਨਸ਼ੀਲ ਰਹਿਣਗੇ। ਇਸ ਦੌਰਾਨ ਸ੍ਰੀ ਅੰਮ੍ਰਿਤਸਰ ਦੇ ਲੰਮਾ ਸਮਾਂ ਡਿਪਟੀ ਕਮਿਸ਼ਨਰ ਰਹੇ ਸ. ਸ਼ਿਵਦੁਲਾਰ ਸਿੰਘ ਢਿੱਲੋਂ ਨੂੰ ਵੀ ਸ਼੍ਰੋਮਣੀ ਕਮੇਟੀ ਵੱਲੋਂ ਸਨਮਾਨਿਤ ਕੀਤਾ ਗਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਕੁਲਵਿੰਦਰ ਸਿੰਘ ਰਮਦਾਸ, ਮੀਤ ਸਕੱਤਰ ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਤੇਜਿੰਦਰ ਸਿੰਘ ਪੱਡਾ, ਐਸ.ਡੀ.ਐਮ. ਸ੍ਰੀ ਵਿਕਾਸ ਹੀਰਾ, ਵਧੀਕ ਮੈਨੇਜਰ ਸ. ਰਜਿੰਦਰ ਸਿੰਘ ਰੂਬੀ, ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ। ੩੧ ਜੁਲਾਈ

# ਪਾਕਿਸਤਾਨ 'ਚ ਸ਼ਹੀਦ ਭਾਈ ਤਾਰੂ ਸਿੰਘ ਦੇ ਅਸਥਾਨ 'ਤੇ ਕਬਜ਼ਾ ਕਰਨ ਦੀ ਭਾਈ ਲੌਂਗੋਵਾਲ ਵੱਲੋਂ ਨਿਖੇਧੀ

## ਭਾਰਤ ਸਰਕਾਰ ਵਿਦੇਸ਼ ਮੰਤਰਾਲੇ ਰਾਹੀਂ ਪਾਕਿਸਤਾਨ ਸਰਕਾਰ ਨਾਲ ਤੁਰੰਤ ਗੱਲ ਕਰੇ -ਭਾਈ ਲੌਂਗੋਵਾਲ

ਅੰਮ੍ਰਿਤਸਰ- ਪਾਕਿਸਤਾਨ ਅੰਦਰ ਸਥਿਤ ਸ਼ਹੀਦ ਭਾਈ ਤਾਰੂ ਸਿੰਘ ਦੇ ਸ਼ਹੀਦੀ ਅਸਥਾਨ 'ਤੇ ਸਥਾਨਕ ਲੋਕਾਂ ਵੱਲੋਂ ਕਬਜ਼ਾ ਕਰਨ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਉਨ੍ਹਾਂ ਪਾਕਿਸਤਾਨ ਸਰਕਾਰ ਨੂੰ ਅਪੀਲ ਕੀਤੀ ਕਿ ਉਹ ਸਿੱਖ ਸ਼ਹੀਦਾਂ ਨਾਲ ਸਬੰਧਤ ਅਸਥਾਨਾਂ 'ਤੇ ਕਬਜ਼ਾ ਕਰਨ ਦੀ ਮਨਸ਼ਾ ਨਾਲ ਕੰਮ ਕਰ ਰਹੇ ਲੋਕਾਂ ਨੂੰ ਨੱਥ ਪਾਵੇ। ਇਸ ਦੇ ਨਾਲ ਹੀ ਭਾਈ ਲੌਂਗੋਵਾਲ ਨੇ ਸਿੱਖਾਂ ਦੇ ਇਸ ਇਤਿਹਾਸਕ ਅਸਥਾਨ 'ਤੇ ਸਿੱਖਾਂ ਦਾ ਹੱਕ ਨਾ ਹੋਣ ਦੀ ਗੱਲ ਕਰਨ ਵਾਲੇ ਕਬਜ਼ਾਧਾਰਕ ਸੁਹੇਲ ਬੱਟ ਵੱਲੋਂ ਸਿੱਖਾਂ ਨੂੰ ਉਲਟਾ ਧਮਕੀਆਂ ਦੇਣ ਦੀ ਵੀ ਅਲੋਚਨਾ ਕੀਤੀ।ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਲੌਂਗੋਵਾਲ ਨੇ ਜਾਰੀ ਇਕ ਪ੍ਰੈੱਸ ਬਿਆਨ ਵਿਚ ਕਿਹਾ ਕਿ ਪਾਕਿਸਤਾਨ ਅੰਦਰ ਸਿੱਖਾਂ ਦੇ ਕਈ ਇਤਿਹਾਸਕ ਗੁਰਦੁਆਰਾ ਸਾਹਿਬਾਨ ਮੌਜੂਦ ਹਨ, ਜਿਨ੍ਹਾਂ ਨਾਲ ਪੂਰੇ ਸਿੱਖ ਜਗਤ ਦੀਆਂ ਧਾਰਮਿਕ ਭਾਵਨਾਵਾਂ ਜੁੜੀਆਂ ਹੋਈਆਂ ਹਨ। ਇਨ੍ਹਾਂ ਇਤਿਹਾਸਕ ਅਸਥਾਨਾਂ ਵਿੱਚੋਂ ਹੀ ਇਕ ਸ਼ਹੀਦ ਭਾਈ ਤਾਰੂ ਸਿੰਘ ਦਾ ਸ਼ਹੀਦੀ ਅਸਥਾਨ ਵੀ ਹੈ। ਭਾਈ ਤਾਰੂ ਸਿੰਘ ਜੀ ਸਿੱਖ ਕੌਮ ਦੇ ਮਹਾਨ ਸ਼ਹੀਦ ਹਨ। ਉਨ੍ਹਾਂ ਨੇ ਹੱਕ ਸੱਚ ਲਈ ਆਪਣੀ ਕੁਰਬਾਨੀ ਦੇ

ਕੇ ਸਿੱਖ ਨੌਜੁਆਨੀ ਲਈ ਇਕ ਵੱਡੀ ਮਿਸਾਲ ਪੈਦਾ ਕੀਤੀ ਹੈ। ਕੌਮ ਦੇ ਇਸ ਸ਼ਹੀਦ ਦੇ ਅਸਥਾਨ ਨੂੰ ਕੁਝ ਲੋਕਾਂ ਵੱਲੋਂ ਆਪਣੇ ਕਬਜ਼ੇ ਵਿਚ ਲੈਣ ਦੀ ਕਾਰਵਾਈ ਸਿੱਖ ਸੰਗਤਾਂ ਦੀਆਂ ਧਾਰਮਿਕ ਭਾਵਨਾਵਾਂ ਨਾਲ ਖਿਲਵਾੜ ਹੈ, ਜਿਸ ਨੂੰ ਸਿੱਖ ਕੌਮ ਕਦੇ ਵੀ ਬਰਦਾਸ਼ਤ ਨਹੀਂ ਕਰੇਗੀ। ਉਨ੍ਹਾਂ ਕਿਹਾ ਕਿ ਕਬਜ਼ਾ ਕਰਨ ਵਾਲੇ ਲੋਕ ਉਲਟਾ ਸਿੱਖਾਂ ਨੂੰ ਧਮਕੀਆਂ ਵੀ ਦੇ ਰਹੇ ਹਨ। ਭਾਈ ਲੌਂਗੋਵਾਲ ਨੇ ਪਾਕਿਸਤਾਨ ਸਰਕਾਰ ਨੂੰ ਅਪੀਲ ਕੀਤੀ ਕਿ ਇਸ ਮਾਮਲੇ ਵਿਚ ਸਖ਼ਤ ਕਾਰਵਾਈ ਕੀਤੀ ਜਾਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਭਾਰਤ ਸਰਕਾਰ ਨੂੰ ਵੀ ਅਪੀਲ ਕੀਤੀ ਕਿ ਉਹ ਵਿਦੇਸ਼ ਮੰਤਰਾਲੇ ਰਾਹੀਂ ਪਾਕਿਸਤਾਨ ਸਰਕਾਰ ਨਾਲ ਤੁਰੰਤ ਗੱਲਬਾਤ ਕਰੇ। ਉਨ੍ਹਾਂ ਕਿਹਾ ਕਿ ਇਹ ਬੇਹੱਦ ਜ਼ਰੂਰੀ ਮਾਮਲਾ ਹੈ, ਜਿਸ ਨੂੰ ਭਾਰਤ ਸਰਕਾਰ ਸੰਜੀਦਗੀ ਨਾਲ ਲਵੇ।

੨੮ ਜੁਲਾਈ

# ਢੀਂਡਸਾ ਵੱਲੋਂ ਪਸ਼ਚਾਤਾਪ ਸਬੰਧੀ ਬਿਆਨ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਪ੍ਰਤੀਕਰਮ

## ਜਾਂਚ ਰਿਪੋਰਟ ਆਉਣ ਤਕ ਕਿਸੇ ਨੂੰ ਬਿਆਨਬਾਜ਼ੀ ਨਹੀਂ ਕਰਨੀ ਚਾਹੀਦੀ– ਸ. ਗੁਰਬਖਸ਼ ਸਿੰਘ ਖਾਲਸਾ

ਅੰਮ੍ਰਿਤਸਰ– ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪਾਵਨ ਸਰੂਪ ਘੱਟਣ ਸਬੰਧੀ ਸ. ਸੁਖਦੇਵ ਸਿੰਘ ਢੀਂਡਸਾ ਵੱਲੋਂ ਪਸ਼ਚਾਤਾਪ ਵਜੋਂ ਲੜੀਵਾਰ ਸ੍ਰੀ ਅਖੰਡ ਪਾਠ ਸਾਹਿਬ ਕਰਵਾਉਣ ਦੇ ਫੈਸਲੇ 'ਤੇ ਪ੍ਰਤੀਕਿਰਿਆ ਦਿੰਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਗੁਰਬਖਸ਼ ਸਿੰਘ ਖਾਲਸਾ ਨੇ ਕਿਹਾ ਕਿ ਜਿੰਨਾ ਚਿਰ ਇਸ ਦੀ ਜਾਂਚ ਮੁਕੰਮਲ ਨਹੀਂ ਹੋ ਜਾਂਦੀ ਓਨਾ ਚਿਰ ਇਸ 'ਤੇ ਕਿਸੇ ਨੂੰ ਵੀ ਬਿਆਨਬਾਜ਼ੀ ਨਹੀਂ ਕਰਨੀ ਚਾਹੀਦੀ। ਸ਼੍ਰੋਮਣੀ ਕਮੇਟੀ ਦਫਤਰ ਤੋਂ ਜਾਰੀ ਬਿਆਨ ਵਿਚ ਸ. ਖਾਲਸਾ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਦੀ ਅਗਵਾਈ ਵਿਚ ਅੰਤ੍ਰਿੰਗ ਕਮੇਟੀ ਨੇ ਸਮੁੱਚੇ ਮਾਮਲੇ ਦੀ ਨਿਰਪੱਖ ਜਾਂਚ ਕਰਵਾਉਣ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਬੇਨਤੀ ਕੀਤੀ ਸੀ, ਜਿਸ ਅਨੁਸਾਰ ਜਥੇਦਾਰ ਸਾਹਿਬ ਨੇ ਹਾਈ ਕੋਰਟ ਦੇ ਸੇਵਾ ਮੁੱਕਤ ਜੱਜ ਨੂੰ ਜਾਂਚ ਸੌਂਪੀ ਹੈ। ਇਸ ਸਬੰਧ ਵਿਚ ਜਾਂਚ ਰਿਪੋਰਟ ਆਉਣ ਤੱਕ ਕਿਸੇ ਨੂੰ ਵੀ ਬੋਲਣਾ ਨਹੀਂ ਚਾਹੀਦਾ। ਉਨ੍ਹਾਂ ਕਿਹਾ ਕਿ ਸ. ਢੀਂਡਸਾ ਮਾਮਲੇ ਨੂੰ ਰਾਜਸੀ ਰੰਗਤ ਦੇ ਰਹੇ ਹਨ। ਜਦੋਂ ਸ਼੍ਰੋਮਣੀ ਕਮੇਟੀ ਨੇ ਨਿਰਪੱਖ ਜਾਂਚ ਕਰਵਾਉਣ ਦਾ ਫੈਸਲਾ ਲਿਆ ਹੈ ਤਾਂ ਫਿਰ ਸਭ ਨੂੰ ਉਡੀਕ ਕਰਨੀ ਚਾਹੀਦੀ ਹੈ। ਉਨ੍ਹਾਂ ਇਹ ਵੀ ਕਿਹਾ ਕਿ ਇਹ ਬੇਅਦਬੀ ਦਾ ਮਾਮਲਾ ਨਹੀਂ, ਸਗੋਂ ਅਣਗਹਿਲੀ ਹੈ। ਇਸ ਲਈ ਜਾਣਬੁਝ ਕੇ ਮਾਮਲੇ ਨੂੰ ਉਲਝਾਉਣਾ ਸਿਆਣਪ ਨਹੀਂ। ਸ. ਖਾਲਸਾ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਵੀ ਅਪੀਲ ਕੀਤੀ ਕਿ ਉਹ ਜਾਂਚ ਮੁਕੰਮਲ ਹੋਣ ਤੱਕ ਸਾਰੀਆਂ ਧਿਰਾਂ ਨੂੰ ਬਿਆਨਬਾਜ਼ੀ ਕਰਨ 'ਤੇ ਰੋਕ ਲਗਾਉਣ।

੧੮ ਜੁਲਾਈ

# ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਬਾਰੇ ਸੁਨੀਲ ਜਾਖੜ ਦਾ ਬਿਆਨ ਬੇਤੁਕਾ– ਐਡਵੋਕੇਟ ਧਾਮੀ

ਅੰਮ੍ਰਿਤਸਰ– ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਸਕੱਤਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਕਾਂਗਰਸ ਦੇ ਪ੍ਰਧਾਨ ਸੁਨੀਲ ਜਾਖੜ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਨਸੀਹਤ ਦੇਣ ਵਾਲੇ ਬਿਆਨ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਉਨ੍ਹਾਂ ਕਿਹਾ ਕਿ ਸ੍ਰੀ

ਅਕਾਲ ਤਖ਼ਤ ਸਾਹਿਬ ਸਿੱਖ ਕੌਮ ਦੇ ਸਰਵਉੱਚ ਅਸਥਾਨ ਹਨ, ਜਿਸ ਦੇ ਜਥੇਦਾਰ ਸਾਹਿਬ ਬਾਰੇ ਕੋਈ ਵੀ ਗੱਲ ਕਰਨ ਤੋਂ ਪਹਿਲਾਂ ਕਾਂਗਰਸ ਦੇ ਆਗੂ ਆਪਣੀ ਪਾਰਟੀ ਦੇ ਸਿੱਖਾਂ ਪ੍ਰਤੀ ਕਿਰਦਾਰ ਨੂੰ ਸਾਹਮਣੇ ਰੱਖਣ। ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਾਰੀ ਇਕ ਬਿਆਨ ਵਿਚ ਐਡਵੋਕੇਟ ਧਾਮੀ ਨੇ ਕਿਹਾ ਕਿ ਜੂਨ ੧੯੮੪ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਢੇਹ-ਢੇਰੀ ਕਰਨ ਅਤੇ ਸਿੱਖਾਂ ਦੀ ਨਸਲਕੁਸ਼ੀ ਕਰਨ ਵਾਲੀ ਕਾਂਗਰਸ ਜਮਾਤ ਦੇ ਸੂਬਾ ਪ੍ਰਧਾਨ ਵੱਲੋਂ ਸਿੱਖ ਕੌਮ ਦੇ ਸਰਵਉੱਚ ਅਸਥਾਨ ਦੇ ਜਥੇਦਾਰ ਨੂੰ ਨਸੀਹਤ ਕਰਨਾ ਬੇਤੁਕਾ ਹੈ। ਜਾਖੜ ਪਿਤਾ ਪੁਰਖੀ ਕਾਂਗਰਸੀ ਹੈ ਅਤੇ ਉਸ ਨੂੰ ਸਾਕਾ ਨੀਲਾ ਤਾਰਾ ਸਮੇਂ ਕੇਂਦਰ ਦੀ ਕਾਂਗਰਸ ਸਰਕਾਰ ਨੂੰ ਨਸੀਹਤ ਦੇਣੀ ਚਾਹੀਦੀ ਸੀ। ਉਨ੍ਹਾਂ ਜਾਖੜ ਨੂੰ ਸੁਝਾਅ ਦਿੱਤਾ ਕਿ ਉਹ ਹੁਣ ਵੀ ਕਾਂਗਰਸ ਦੀ ਕੌਮੀ ਲੀਡਰਸ਼ਿਪ ਨੂੰ ੧੯੮੪ ਦੇ ਘੱਲੂਘਾਰੇ ਅਤੇ ਸਿੱਖ ਨਸਲਕੁਸ਼ੀ ਲਈ ਮੁਆਫ਼ੀ ਮੰਗਣ ਲਈ ਨਸੀਹਤ ਦੇਣ। ਦਿੱਲੀ, ਕਾਨ੍ਹਪੁਰ ਅਤੇ ਬੋਕਾਰੋ ਆਦਿ ਸ਼ਹਿਰਾਂ ਵਿਚ ਸੋਚੀ-ਸਮਝੀ ਸਾਜ਼ਿਸ਼ ਤਹਿਤ ਕੀਤੀ ਸਿੱਖਾਂ ਦੀ ਨਸਲਕੁਸ਼ੀ ਦੇ ਜ਼ਖ਼ਮ ਅਜੇ ਤੀਕ ਭਰੇ ਨਹੀਂ ਹਨ। ਉਨ੍ਹਾਂ ਕਿਹਾ ਕਿ ਜਾਖੜ ਰਾਜਸੀ ਰੋਟੀਆਂ ਸੇਕਣ ਦੇ ਨਜ਼ਰੀਏ ਤੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਨੂੰ ਨਸੀਹਤ ਦੇਣ ਦੀ ਗਲਤੀ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਜਥੇਦਾਰ ਸਾਹਿਬ ਸਿੱਖ ਕੌਮ ਦੀ ਬੇਹਤਰ ਅਗਵਾਈ ਕਰ ਰਹੇ ਹਨ। ਉਨ੍ਹਾਂ ਸੁਨੀਲ ਜਾਖੜ ਨੂੰ ਕਿਹਾ ਕਿ ਉਹ ਸਿੱਖਾਂ ਦੇ ਅੰਦਰੂਨੀ ਮਾਮਲਿਆਂ 'ਚ ਦਖ਼ਲਅੰਦਾਜ਼ੀ ਨਾ ਕਰਨ। ੨੦ ਜੁਲਾਈ

# ਸ੍ਰੀ ਦਰਬਾਰ ਸਾਹਿਬ ਵਿਖੇ ਗੁਰੂ ਕੇ ਲੰਗਰਾਂ ਲਈ ਸੰਗਤਾਂ ਵੱਲੋਂ ਸ਼ਰਧਾ ਨਾਲ ਕੀਤੀ ਜਾ ਰਹੀ ਹੈ ਸੇਵਾ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਰਸਦਾਂ ਅਤੇ ਮਾਇਆ ਭੇਟ ਕਰਨ ਵਾਲੀਆਂ ਸੰਗਤਾਂ ਵਿਚ ਵੱਡਾ ਉਤਸ਼ਾਹ ਹੈ। ਵੱਖ-ਵੱਖ ਇਲਾਕਿਆਂ ਤੋਂ ਜਿਥੇ ਸ਼ਰਧਾਲੂਆਂ ਵੱਲੋਂ ਕਣਕ ਅਤੇ ਹੋਰ ਰਸਦਾਂ ਲੰਗਰ ਲਈ ਭੇਜੀਆਂ ਜਾ ਰਹੀਆਂ ਹਨ, ਉਥੇ ਹੀ ਸੰਗਤ ਵੱਲੋਂ ਮਾਇਆ ਭੇਜ ਕੇ ਵੀ ਸ਼ਰਧਾ ਪ੍ਰਗਟਾਈ ਜਾ ਰਹੀ ਹੈ। ਗੁਰੂ ਘਰ ਦੇ ਸ਼ਰਧਾਲੂਆਂ ਵੱਲੋਂ ਕਣਕ ਸਮੇਤ ਹੋਰ ਰਸਦਾਂ ਅਤੇ ਮਾਇਆ ਭੇਜਣ ਦਾ ਸਿਲਸਿਲਾ ਲਗਾਤਾਰ ਜਾਰੀ ਹੈ। ਇਸੇ ਤਹਿਤ ਲੁਧਿਆਣਾ ਸ਼ਹਿਰ ਦੇ ਹਲਕਾ ਆਤਮ ਨਗਰ ਅਤੇ ਹਲਕਾ ਦੱਖਣੀ ਦੀਆਂ ਸੰਗਤਾਂ ਵੱਲੋਂ ੩੦੦ ਕੁਇੰਟਲ ਦਾਲ ਭੇਟ ਕਰਕੇ ਸ਼ਰਧਾ ਪ੍ਰਗਟਾਈ ਗਈ। ਸੀਨੀਅਰ ਅਕਾਲੀ ਆਗੂ ਅਤੇ ਸਾਬਕਾ ਮੰਤਰੀ ਪੰਜਾਬ ਜਥੇਦਾਰ ਹੀਰਾ ਸਿੰਘ ਗਾਬੜੀਆ ਦੀ ਪ੍ਰੇਰਣਾ ਨਾਲ ਹਲਕੇ ਦੀਆਂ ਸੰਗਤਾਂ ਵੱਲੋਂ ਸਮੂਹਿਕ ਰੂਪ ਵਿਚ ਇਹ ਸੇਵਾ ਭੇਜੀ ਗਈ ਹੈ। ਜਥੇਦਾਰ ਗਾਬੜੀਆ ਅਤੇ ਉਨ੍ਹਾਂ ਨਾਲ ਆਈਆਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਸਨਮਾਨਿਤ ਕੀਤਾ।

ਇਸੇ ਤਰ੍ਹਾਂ ਹੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਹਲਕਾ ਮੋਰਿੰਡਾ ਤੋਂ ਮੈਂਬਰ ਸ. ਅਜਮੇਰ ਸਿੰਘ ਖੇੜਾ ਨੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ਇੱਕ ਲੱਖ ਰੁਪਏ ਦੀ ਰਾਸ਼ੀ ਭੇਟ ਕੀਤੀ। ਉਨ੍ਹਾਂ ਇਹ ਰਾਸ਼ੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੂੰ ਸੌਂਪੀ। ਇਸ ਮੌਕੇ ਸ. ਅਜਮੇਰ ਸਿੰਘ ਖੇੜਾ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਨਾਲ ਸਨਮਾਨਿਤ ਕੀਤਾ ਗਿਆ। ਇਸੇ ਤਰ੍ਹਾਂ ਸਿੱਖ ਮੁਸਲਿਮ ਭਾਈਚਾਰਕ ਸਾਂਝ ਦੀ ਮਿਸਾਲ ਪੇਸ਼ ਕਰਦਿਆਂ ਮਲੇਰਕੋਟਲੇ ਦੇ ਮੁਸਲਮਾਨ ਭਾਈਚਾਰੇ ਵੱਲੋਂ ਵੀ ਸ੍ਰੀ ਦਰਬਾਰ ਸਾਹਿਬ ਦੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ੩੩੦ ਕੁਇੰਟਲ ਕਣਕ ਭੇਟ ਕਰਕੇ ਗੁਰੂ ਘਰ ਪ੍ਰਤੀ ਸ਼ਰਧਾ ਦਾ ਪ੍ਰਗਟਾਵਾ ਕੀਤਾ ਗਿਆ। 'ਸਿੱਖ ਮੁਸਲਿਮ ਸਾਂਝਾਂ' ਦੇ ਮੁਖੀ ਡਾ. ਨਸੀਰ ਅਖਤਰ ਦੀ ਅਗਵਾਈ ਵਿਚ ਪੁੱਜੇ ਮੁਸਲਿਮ

ਭਾਈਚਾਰੇ ਦੇ ਮੈਂਬਰਾਂ ਨੇ ਇਸ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਮੱਥਾ ਟੇਕਿਆ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨਾਲ ਮੁਲਾਕਾਤ ਕੀਤੀ।

ਧਰਮ ਪ੍ਰਚਾਰ ਕਮੇਟੀ ਵੱਲੋਂ ਹਰਿਆਣਾ ਅੰਦਰ ਗੁਰਮਤਿ ਪ੍ਰਚਾਰ ਲਈ ਕਾਰਜਸ਼ੀਲ ਸਿੱਖ ਮਿਸ਼ਨ ਕੁਰੂਕਸ਼ੇਤਰ ਦੇ ਸਟਾਫ਼ ਮੈਂਬਰਾਂ ਵੱਲੋਂ ਵੀ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ੪੬ ਹਜ਼ਾਰ ਰੁਪਏ ਭੇਟ ਕੀਤੇ ਗਏ ਹਨ। ਮਿਸ਼ਨ ਦੇ ਇੰਚਾਰਜ ਸ. ਮੰਗਪ੍ਰੀਤ ਸਿੰਘ ਨੇ ਇਸ ਰਾਸ਼ੀ ਦਾ ਚੈੱਕ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਭਾਈ ਰਜਿੰਦਰ ਸਿਘ ਮਹਿਤਾ, ਮੈਂਬਰ ਭਾਈ ਰਾਮ ਸਿੰਘ, ਮੁੱਖ ਸਕੱਤਰ ਡਾ. ਰੂਪ ਸਿੰਘ, ਸਕੱਤਰ ਸ. ਮਨਜੀਤ ਸਿੰਘ ਬਾਠ, ਵਧੀਕ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ ਦੀ ਮੌਜੂਦਗੀ ਵਿਚ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਚੀਮਾ ਨੂੰ ਸੌਂਪਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਅਤੇ ਅਧਿਕਾਰੀਆਂ ਨੇ ਭਾਈ ਮੰਗਪ੍ਰੀਤ ਸਿੰਘ ਅਤੇ ਉਨ੍ਹਾਂ ਨਾਲ ਆਏ ਸਟਾਫ਼ ਮੈਂਬਰਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤਾ ਕੀਤਾ। ਅਮਰੀਕਾ ਨਿਵਾਸੀ ਗੁਰੂ ਘਰ ਦੇ ਸ਼ਰਧਾਲੂ ਸ. ਸਤਵਿੰਦਰ ਸਿੰਘ ਮੰਡਾਲੀ ਵੱਲੋਂ ਵੀ ਸ੍ਰੀ ਦਰਬਾਰ ਸਾਹਿਬ ਵਿਖੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ ੧ ਲੱਖ ੫ ਪੰਜ ਹਜ਼ਾਰ ਰੁਪਏ ਭੇਟ ਕਰਕੇ ਸ਼ਰਧਾ ਪ੍ਰਗਟਾਈ ਗਈ। ਉਨ੍ਹਾਂ ਵੱਲੋਂ ਭੇਜੀ ਗਈ ਰਾਸ਼ੀ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ ਨੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਮੁਖਤਾਰ ਸਿੰਘ ਚੀਮਾ ਨੂੰ ਸੌਂਪੀ। ਇਸ ਮੌਕੇ ਭਾਈ ਖ਼ਾਲਸਾ ਅਤੇ ਨਾਲ ਆਈਆਂ ਸੰਗਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

■

## ਸੇਵਾ

*ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ 'ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ- ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।*

*(ੳ) ਗੁਰੂ ਕਾ ਲੰਗਰ - ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ-ਨੀਚ, ਛੂਤ-ਛਾਤ ਦਾ ਭਰਮ ਮਿਟਾਉਣਾ।*

*(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ-ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।*

*(ਸਿੱਖ ਰਹਿਤ ਮਰਯਾਦਾ, ਪੰਨਾ 26)*

ਹਿਸਾਬ-ਕਿਤਾਬ

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਜਨਰਲ ਬੋਰਡ ਫੰਡ, ਮਹੀਨਾ ਜਨਵਰੀ ੨੦੨੦

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਅਣਦਿੱਤੀ ਤਨਖ਼ਾਹ | ੬੮੮/੨ | | ੭੮੪੦੦ |
| ੨ | ਅਮਾਨਤ ਪ੍ਰੋਫੈਸ਼ਨਲ ਟੈਕਸ (ਅਦਾਰੇ ਧਰਮ ਪ੍ਰਚਾਰ ਗੁਰਦੁਆਰਾ ਸਾਹਿਬ) | ੧੪੦੬/੩ | | ੬੧੫੯੦ |
| ੩ | ਅਮਾਨਤ ਮੈਡੀਕਲ ਬੀਮਾ ਮੁਲਾਜ਼ਮਾਂ | ੪੮੦/੧ | ੧੧੯੬੩੪੨ | ੧੧੪੯੬੧੪ |
| ੪ | ਆਈ.ਸੀ.ਆਈ.ਸੀ.ਆਈ. ਬੈਂਕ ਖਾਤਾ ਨੰ. ੦੦੬੬੦੧/੦੧੧੨੭੫ | ੧੬੯੫/੪ | ੪੩੮੮੫੮੬ | |
| ੫ | ਇਲਾਹਾਬਾਦ ਬੈਂਕ ਕੱਟੜਾ ਆਹਲੂਵਾਲੀਆ ਖਾਤਾ ਨੰ. ੮੬੯੪/੧੭੯੩੦ | ੧੫੦੨/੪ | ੭੪੭੬੪੮ | |
| ੬ | ਇੰਟਰਨਲ ਆਡਿਟ ਫੀਸ | ੫੫੯/੨ | ੫੨੬੫੭੫ | |
| ੭ | ਇੰਨਕਮ ਟੈਕਸ ਫਰਮਾਂ | ੧੭੯੦/੪ | ੧੫੨੭੨੩ | ੬੩੧੭੧ |
| ੮ | ਇੰਨਕਮ ਟੈਕਸ ਮੁਲਾਜ਼ਮਾਂ | ੧੮੭੩/੪ | ੨੬੦੦੯੯੭ | ੧੩੯੦੧੩੭ |
| ੯ | ਐਂਟਰਟੇਨਮੈਂਟ | ੨੩੨/੧ | ੨੨੪੬੯ | |
| ੧੦ | ਐਚ.ਡੀ.ਐਫ.ਸੀ. ਬੈਂਕ ਖਾਤਾ ਨੰ. ੩੧੬੦੨੭ | ੧੬੧੦/੪ | ੧੬੦੪੭੦੬੦ | ੧੩੭੦੮੮੩੩ |
| ੧੧ | ਕਰਜਾ: ਸ੍ਰੀ ਗੁਰੂ ਗ੍ਰੰਥ ਸਾਹਿਬ ਚੌਥੀ ਸ਼ਤਾਬਦੀ ਫਤਹਿਗੜ੍ਹ ਸਾਹਿਬ | ੭੪੭/੨ | ੧੩੫੦੦੦੦੦ | |
| ੧੨ | ਕਿਰਾਇਆ ਕੁਆਟਰ ਸ਼੍ਰੋਮਣੀ ਕਮੇਟੀ ਮੁਲਾਜ਼ਮਾਂ | ੨੧੯/੧ | | ੭੧੧੩੮ |
| ੧੩ | ਕੰਪਿਊਟਰ ਖ਼ਰਚ | ੩੯੪/੧ | ੨੫੫੦ | |
| ੧੪ | ਖ਼ਰਚ ਗੁਰਦੁਆਰਾ ਗਜ਼ਟ | ੨੦੮/੧ | ੧੭੭੬੯੭ | |
| ੧੫ | ਖ਼ਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੭੯੧/੨ | ੨੭੧੫੫੩ | |
| ੧੬ | ਖ਼ਰਚ ਜਨਰਲ ਸਮਾਗਮ | ੪੧੪/੧ | ੨੦੦੦ | |
| ੧੭ | ਖ਼ਰਚ ਸਬ-ਆਫਿਸ ਚੰਡੀਗੜ੍ਹ | ੨੬੬/੧ | ੧੨੦੨੯੩੪ | |
| ੧੮ | ਖ਼ਰਚ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੨੭੬/੧ | ੪੦੯੮੯੭ | |
| ੧੯ | ਜਮਾਨਤਾਂ ਠੇਕੇਦਾਰਾਂ | ੧੭੩੩/੪ | ੯੮੨੨੯ | |
| ੨੦ | ਟੈਲੀਫੋਨ ਇੰਟਰਨਲ | ੫੨੦/੨ | ੩੯੩੯ | |
| ੨੧ | ਟੈਲੀਫੋਨ ਦਫਤਰ | ੫੦੬/੨ | ੮੪੯੯ | |
| ੨੨ | ਠੇਕਾ ਜ਼ਮੀਨ ਮਹੰਤ ਹਰਬੰਸ ਸਿੰਘ ਚੇਲਾ ਮਨੀ ਸਿੰਘ ਪੱਕਾ ਡੇਰਾ | ੩੮੦/੧ | | ੭੦੦੦੦ |
| ੨੩ | ਡਾਕ ਖ਼ਰਚ | ੪੦੩/੧ | ੫੭੦੬ | |
| ੨੪ | ਤਨਖ਼ਾਹ ਅਤੇ ਬਿੱਲ ਸਬ-ਆਫਿਸ ਕੁਰੂਕਸ਼ੇਤਰ ਹਰਿਆਣਾ | ੮੪੭/੨ | ੩੦੩੫੬੮ | |
| ੨੫ | ਤਨਖ਼ਾਹ ਇੰਸਪੈਕਸ਼ਨ ਵਿਭਾਗ | ੫੪੮/੨ | ੫੦੯੯੦੪੭ | |

| | | | | |
|---|---|---|---|---|
| ੨੬ | ਤਨਖ਼ਾਹ ਜਨਰਲ ਵਿਭਾਗ ਕਲਰਕ | ੫੩੬/੨ | ੧੬੫੫੧੩੧੫ | |
| ੨੭ | ਤਨਖ਼ਾਹ ਸਟਾਫ ਆਨ ਡੈਪੂਟੇਸ਼ਨ | ੫੭੧/੨ | ੨੩੨੦੬੮ | |
| ੨੮ | ਦਫਾ ੮੫ ਦੇ ਗੁ:ਸਾਹਿਬਾਨ ਪਾਸੋਂ ਆਮਦਨ | ੧੭/੧ | | ੬੪੮੧੯੩੧੮ |
| ੨੯ | ਦਫਾ ੮੭ ਦੇ ਗੁ:ਸਾਹਿਬਾਨ ਪਾਸੋਂ ਆਮਦਨ | ੧੨੦/੧ | | ੨੨੯੩੯੪੨ |
| ੩੦ | ਨਵੀਂ ਗੱਡੀਆਂ | ੮੬੯/੨ | | ੬੪੭੦੦੦ |
| ੩੧ | ਪਬਲੀਸਿਟੀ | ੩੫੦/੧ | ੮੩੭੮੩ | |
| ੩੨ | ਪ੍ਰੋਫੈਸ਼ਨਲ ਟੈਕਸ | ੧੪੦੧/੩ | | ੩੨੨੦੦ |
| ੩੩ | ਪੇਸ਼ਗੀ ਜਨਰਲ | ੧੦੨੧/੩ | ੩੭੭੬੦੮੦ | ੧੬੪੬੭੨੯ |
| ੩੪ | ਪੇਸ਼ਗੀ ਐਕਸੀਡੈਂਟਲ ਮੁਲਾਜ਼ਮਾਂ (ਪਿਛਲੇ ਸਾਲਾਂ ਦੇ ਬਕਾਏ) | ੨੩੭/੧ | | ੮੪੭ |
| ੩੫ | ਪੇਸ਼ਗੀ ਤਨਖ਼ਾਹ | ੧੧੫੫/੩ | ੧੧੫੭੦੦੦ | ੧੨੫੮੪੯੦ |
| ੩੬ | ਪੇਸ਼ਗੀ ਬੀਮਾ | ੨੪੩/੧ | | ੭੪੮੬੫੪ |
| ੩੭ | ਪੇਸ਼ਗੀ ਮੈਡੀਕਲ ਮੁਲਾਜ਼ਮਾਂ (ਪਿਛਲੇ ਸਾਲਾਂ ਦੇ ਬਕਾਏ) | ੨੩੬/੧ | | ੬੮੬੬ |
| ੩੮ | ਪੰਜਾਬ ਐਂਡ ਸਿੰਧ ਬੈਂਕ ਖ਼ਾਤਾ ਨੰ. ੨੧੨੩ | ੧੫੫੬/੪ | ੨੫੭੬੧੦੭੨ | ੧੪੭੫੭੭੦੦ |
| ੩੯ | ਪੰਜਾਬ ਨੈਸ਼ਨਲ ਬੈਂਕ ਮਾਤਾ ਗੰਗਾ ਜੀ ਨਿਵਾਸ | | | |
| | ਖ਼ਾਤਾ ਨੰ. ੫੭੪੪ | ੧੬੨੯/੪ | ੩੩੯੩੦੫੬ | ੨੬੫੨੦੪ |
| ੪੦ | ਫੁਟਕਲ | ੩੭੦/੧ | ੩੮੭੮੫ | ੭੦੮੦੦ |
| ੪੧ | ਬੀਮਾ ਮੈਂਬਰ ਸਾਹਿਬਾਨ (ਮੈਡੀਕਲ+ਐਕਸੀਡੈਂਟਲ) | ੨੫੬/੧ | ੧੧੪੬੬੬ | |
| ੪੨ | ਬੈਂਕ ਆਫ ਇੰਡੀਆ ਖਾਤਾ ਨੰ. ੪੬੧੨ | ੧੭੦੭/੪ | ੫੧੭੦੦੦ | ੧੭੭੩੮੦ |
| ੪੩ | ਮੁਰੰਮਤ ਸਮਾਨ | ੩੧੪/੧ | ੫੧੭੦ | |
| ੪੪ | ਮੁਕੱਦਮੇ ਸਮੇਤ ਖ਼ਰਚਾ ਜੁਡੀਸ਼ਲ ਕਮਿਸ਼ਨ | ੩੩੪/੧ | ੧੯੩੩੨੯੭ | |
| ੪੫ | ਰੌਸ਼ਨੀ | ੮੬੨/੨ | ੪੮੨੩ | |
| ੪੬ | ਲੈਣ-ਦੇਣ ਟਰੱਸਟ ਫੰਡ | ੭੩੨/੨ | ੪੦੦੦੦ | |
| ੪੭ | ਵਰਦੀਆਂ ਮੁਲਾਜ਼ਮਾਂ | ੬੭੨/੨ | ੬੩੫੭੧ | |
| ੪੮ | ਵਿਕਰੀ ਸਟਾਕ ਸਟੇਸ਼ਨਰੀ | ੧੮੬/੧ | | ੨੧੭੩ |
| ੪੯ | ਸ/ਖ਼ਰਚ ਪ੍ਰਧਾਨ ਸਾਹਿਬ ਅਤੇ ਮੈਂਬਰ ਸਾਹਿਬਾਨ | ੬੫੪/੨ | ੧੧੦੫੨੩੨ | |
| ੫੦ | ਸਟੇਟ ਬੈਂਕ ਆਫ ਪਟਿਆਲਾ | | | |
| | ਖਾਤਾ ਨੰ. ੬੫੦੨੨੧੬੭੦੭੫ | ੧੬੭੫/੪ | ੨੬੪੫੦੩੦੬ | ੨੯੭੦੩੬੮੫ |
| ੫੧ | ਸਟੇਸ਼ਨਰੀ ਦਫ਼ਤਰ | ੨੯੨/੧ | ੬੧੫੦੦ | |
| ੫੨ | ਸਫ਼ਰ ਖ਼ਰਚ ਮੁਲਾਜ਼ਮਾਂ | ੯੧੩/੨ | ੫੨੦੬੭੨ | |
| ੫੩ | ਸਬ-ਆਫਿਸ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ | | | |
| | ਸ੍ਰੀ ਅਨੰਦਪੁਰ ਸਾਹਿਬ | ੪੨੯/੧ | ੪੩੮੬੫੮ | |
| ੫੪ | ਸਬ-ਆਫਿਸ ਤਲਵੰਡੀ ਸਾਬੋ, ਬਠਿੰਡਾ | ੪੨੩/੧ | ੫੦੧੫੪੫ | |
| ੫੫ | ਸਮਾਨ ਤੇ ਫਰਨੀਚਰ ਦਫ਼ਤਰ | ੩੦੦/੧ | ੫੪੯੪੮ | |
| ੫੬ | ਸਹਾਇਤਾ ਗਰੀਬ ਬੱਚਿਆਂ ਦੀ ਪੜ੍ਹਾਈ | ੧੦੫੨/੩ | ੧੨੦੦੦੦ | |
| ੫੭ | ਸਹਾਇਤਾ ਮੀਰੀ ਪੀਰੀ ਮੈਡੀਕਲ ਕਾਲਜ ਸ਼ਾਹਬਾਦ | | | |

| | | | |
|---|---|---|---|
| ਮਾਰਕੰਡਾ ਹਰਿਆਣਾ | ੮੯੭/੨ | ੭000000 | ੬000000 |
| ੫੮ ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਮੈਮੋਰੀਅਲ ਟਰੱਸਟ | | | |
| ਫਤਹਿਗੜ੍ਹ ਸਾਹਿਬ | ੮੩੦/੨ | ੫000000 | ੨੪੩੪000 |
| ੫੯ ਸੂਦ ਬੈਂਕਾਂ | ੧੭੪੪/੪ | | ੧੨੬੦੯੮ |
| | **ਜੋੜ:-** | **੧੪੧੬੯੨੫੧੬** | **੧੪੧੫੮੩੯੩੯** |
| | **ਹੱਥ ਦੀ ਬਾਕੀ:-** | **੨੯੧੦੮੭** | **੩੯੯੬੬੪** |
| | **ਕੁੱਲ ਜੋੜ:-** | **੧੪੧੯੮੩੬੦੩** | **੧੪੧੯੮੩੬੦੩** |

ਰਸੀਦ ਨੰਬਰ ੧੫੩੦ ਤੋਂ ੧੭੦੨ ਤਕ ਵਾਊਚਰ ਨੰਬਰ ੩੨੫੪ ਤੋਂ ੩੬੩੬ ਤਕ ਅਤੇ ਟੀ.ਵੀ. ਨੰਬਰ ੪੫੭ ਤੋਂ ੫੧੪ ਤਕ

**ਸਹੀ/-** **ਸਹੀ/-**

**ਚੀਫ਼ ਅਕਾਊਂਟੈਂਟ,** **ਮੀਤ ਸਕੱਤਰ,**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

## ਚਿੱਠਾ ਆਮਦਨ/ਖ਼ਰਚ ਜਨਰਲ ਬੋਰਡ ਫੰਡ, ਮਹੀਨਾ ਫਰਵਰੀ ੨੦੨੦

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਅਣਦਿੱਤੀ ਤਨਖ਼ਾਹ | ੬੮੮/੨ | ੩੪੩੬੫੨ | ੨੪੭੨੮੨ |
| ੨ | ਪ੍ਰੋਫੈਸ਼ਨਲ ਟੈਕਸ | ੧੪੦੨/੩ | | ੩੬੮੦੦ |
| ੩ | ਆਈ.ਸੀ.ਆਈ.ਸੀ.ਆਈ. ਬੈਂਕ ਖਾਤਾ ਨੰ. ੦੦੬੬੦੧/੦੧੧੨੭੫ | ੧੬੯੫/੪ | ੫੫੯੪੦੮੩ | ੯੫੫੭੨ |
| ੪ | ਆਮਦਨ ਗੁ:ਗਜ਼ਟ | ੧੯੮/੧ | | ੪੪੦ |
| ੫ | ਇਮਾਰਤ ਸ੍ਰੀ ਗੁਰੂ ਤੇਗ ਬਹਾਦਰ ਖਾਲਸਾ ਪਬ:ਸਕੂਲ ਧਮਤਾਨ ਸਾਹਿਬ | ੧੩੮੧/੩ | | ੯੭੭੫੧ |
| ੬ | ਇਲਾਹਾਬਾਦ ਬੈਂਕ ਕੱਟੜਾ ਆਹਲੂਵਾਲੀਆ ਖਾਤਾ ਨੰ. ੮੬੯੪/੧੭੯੩੦ | ੧੫੦੨/੪ | ੧੪੯੮੧੪ | |
| ੭ | ਇੰਟਰਨਲ ਆਡਿਟ ਫੀਸ | ੫੫੯/੨ | ੫੨੬੫੭੫ | |
| ੮ | ਇੰਟਰਨੈਟ | ੮੭੪/੨ | ੫੯੮੦੮ | |
| ੯ | ਇੰਨਕਮ ਟੈਕਸ ਫਰਮਾਂ | ੧੭੯੧/੪ | ੬੯੭੫੭ | ੬੯੭੫੭ |
| ੧੦ | ਇੰਨਕਮ ਟੈਕਸ ਮੁਲਾਜ਼ਮਾਂ | ੧੮੮੦/੪ | ੧੬੨੨੯੬੩ | ੧੬੫੪੫੬੩ |
| ੧੧ | ਐਂਟਰਟੇਨਮੈਂਟ | ੨੩੨/੧ | ੩੩੨੯੦ | |
| ੧੨ | ਐਚ.ਡੀ.ਐਫ.ਸੀ. ਬੈਂਕ ਖਾਤਾ ਨੰ. ੩੧੬੦੨੭ | ੧੬੧੩/੪ | ੧੩੪੯੧੩੪੨ | ੧੧੭੪੪੩੧੩ |
| ੧੩ | ਕਿਰਾਇਆ ਕੁਆਟਰ ਸ਼੍ਰੋਮਣੀ ਕਮੇਟੀ ਮੁਲਾਜ਼ਮਾ | ੨੨੦/੧ | | ੫੦੭੫੫ |
| ੧੪ | ਕੈਸ਼ ਹੋਣ ਯੋਗ ਚੈਕ | ੭੨੪/੨ | | ੧੦੦੦੦ |
| ੧੫ | ਕੰਪਿਊਟਰ ਖ਼ਰਚ | ੩੯੪/੧ | ੭੮੬੫ | |
| ੧੬ | ਖ਼ਰਚ ਗੁ:ਗਜ਼ਟ | ੨੦੮/੧ | ੭੧੬੮੨ | |
| ੧੭ | ਖ਼ਰਚ ਗੱਡੀਆਂ (ਤੇਲ, ਮੁਰੰਮਤ, ਬੀਮਾ) | ੭੯੪/੨ | ੨੯੫੨੩੪ | |
| ੧੮ | ਖ਼ਰਚ ਸਬ ਆਫਿਸ ਚੰਡੀਗੜ੍ਹ | ੨੬੭/੧ | ੧੦੭੩੬੬੫ | |
| ੧੯ | ਖ਼ਰਚ ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੨੭੬/੧ | ੨੬੫੩੪੨ | |
| ੨੦ | ਟੈਲੀਫੋਨ ਇੰਟਰਨਲ | ੫੨੦/੨ | ੮੧੭੪ | |
| ੨੧ | ਟੈਲੀਫੋਨ ਦਫ਼ਤਰ | ੫੦੬/੨ | ੧੦੧੩੪ | |
| ੨੨ | ਠੇਕਾ ਜ਼ਮੀਨ ਸ੍ਰੀ ਗੁਰੂ ਗ੍ਰੰਥ ਸਾਹਿਬ ਪਿੰਡ ਬਦਰਾ (ਬਰਨਾਲਾ) | ੩੭੯/੧ | | ੧੨੮੨੫੫੦ |
| ੨੩ | ਡਾਕ ਖ਼ਰਚ | ੪੦੪/੧ | ੧੪੯੦੮ | |
| ੨੪ | ਤਨਖ਼ਾਹ ਅਤੇ ਬਿੱਲ ਸਬ ਆਫਿਸ ਕੁਰੂਕਸ਼ੇਤਰ ਹਰਿਆਣਾ | ੮੪੮/੨ | ੨੮੬੫੦੭ | |
| ੨੫ | ਤਨਖ਼ਾਹ ਇੰਸਪੈਕਸ਼ਨ ਵਿਭਾਗ | ੫੪੮/੨ | ੪੯੨੧੯੧੮ | |
| ੨੬ | ਤਨਖ਼ਾਹ ਜਨਰਲ ਵਿਭਾਗ ਕਲਰਕ | ੫੩੭/੨ | ੧੬੪੧੮੭੦੮ | |

| | | | | |
|---|---|---|---|---|
| ੨੭ | ਤਨਖ਼ਾਹ ਸਟਾਫ ਆਨ ਡੈਪੂਟੇਸ਼ਨ | ੫੭੨/੨ | ੧੫੪੯੮੦ | ੩੨੫੯੨੧ |
| ੨੮ | ਦਫਾ ੮੫ ਦੇ ਗੁ:ਸਾਹਿਬਾਨ ਪਾਸੋਂ ਆਮਦਨ | ੧੯/੧ | | ੫੭੬੧੦੩੫੬ |
| ੨੯ | ਦਫਾ ੮੭ ਦੇ ਗੁ: ਸਾਹਿਬਾਨ ਪਾਸੋਂ ਆਮਦਨ | ੧੨੮/੧ | | ੩੯੩੭੬੯੯ |
| ੩੦ | ਨਵੀਂ ਗੱਡੀਆਂ | ੮੬੯/੨ | ੩੩੦੬੮੫੪ | |
| ੩੧ | ਪਬਲੀਸਿਟੀ | ੩੫੧/੧ | ੧੬੧੧੨੯ | |
| ੩੨ | ਪੇਸ਼ਗੀ ਜਨਰਲ | ੧੦੨੪/੩ | ੫੭੬੬੦੦ | ੬੪੭੩੭੪੫ |
| ੩੩ | ਪੇਸ਼ਗੀ ਐਕਸੀਡੈਂਟਲ ਮੁਲਾਜ਼ਮਾਂ (ਪਿਛਲੇ ਸਾਲਾਂ ਦੇ ਬਕਾਏ) | ੨੩੭/੧ | | ੫੮੩.੬੭ |
| ੩੪ | ਪੇਸ਼ਗੀ ਤਨਖ਼ਾਹ | ੧੧੬੨/੩ | ੮੪੫੫੦੦ | ੧੩੦੨੨੮੦ |
| ੩੫ | ਪੇਸ਼ਗੀ ਬੀਮਾ | ੨੪੪/੧ | | ੬੭੩੬੩੨ |
| ੩੬ | ਪੇਸ਼ਗੀ ਮੈਡੀਕਲ ਮੁਲਾਜ਼ਮਾਂ (ਪਿਛਲੇ ਸਾਲਾਂ ਦੇ ਬਕਾਏ) | ੨੩੬/੧ | | ੩੪੪੧ |
| ੩੭ | ਪੰਜਾਬ ਐਂਡ ਸਿੰਧ ਬੈਂਕ ਖਾਤਾ ਨੰ. ੨੧੨੩ | ੧੫੬੦/੪ | ੯੧੩੪੨੩੬ | ੫੬੧੩੫੩੪ |
| ੩੮ | ਪੰਜਾਬ ਨੈਸ਼ਨਲ ਬੈਂਕ ਮਾਤਾ ਗੰਗਾ ਜੀ ਨਿਵਾਸ | | | |
| | ਖਾਤਾ ਨੰ. ੫੭੪੪ | ੧੬੩੦/੪ | ੩੭੧੧੦੦੫ | ੧੦੧੪੩੭੮੯ |
| ੩੯ | ਫੁਟਕਲ | ੩੭੧/੧ | ੩੩੬੬੧ | ੫੫.੩੩ |
| ੪੦ | ਬੈਂਕ ਆਫ ਇੰਡੀਆ ਖਾਤਾ ਨੰ. ੪੬੧੨ | ੧੭੦੮/੪ | ੨੧੩੩੧ | ੨੧੩੮੦੦ |
| ੪੧ | ਮਿਆਦੀ ਹਿਸਾਬ ਜਨਰਲ ਐਚ.ਡੀ.ਐਫ.ਸੀ. ਬੈਂਕ | ੧੭੭੬/੪ | ੧੩੬੭੦੬੬ | ੧੧੬੨੯੯੬ |
| ੪੨ | ਮਿਆਦੀ ਹਿਸਾਬ ਪੀ.ਐਸ.ਬੀ. ਨਿਵਾਸ ਜਨਰਲ | ੧੭੫੪/੪ | | ੨੦੪੦੭੦ |
| ੪੩ | ਮੁਰੰਮਤ ਸਮਾਨ | ੩੧੪/੧ | ੧੪੮੦ | |
| ੪੪ | ਮੁਕੱਦਮੇ ਸਮੇਤ ਖ਼ਰਚਾ ਜੁਡੀਸ਼ਲ ਕਮਿਸ਼ਨ | ੩੩੬/੧ | ੩੮੩੨੧੬੫ | ੫੦੦੦ |
| ੪੫ | ਰੌਸ਼ਨੀ | ੮੬੨/੨ | ੨੦੨੬੧੦੯ | |
| ੪੬ | ਵਰਦੀਆਂ ਮੁਲਾਜ਼ਮਾਂ | ੬੭੨/੨ | ੩੨੧ | |
| ੪੭ | ਵਿਕਰੀ ਸਟਾਕ ਸਟੇਸ਼ਨਰੀ | ੧੮੬/੧ | | ੫੦੬੭ |
| ੪੮ | ਸ/ਖ਼ਰਚ ਪ੍ਰਧਾਨ ਸਾਹਿਬ ਅਤੇ ਮੈਂਬਰ ਸਾਹਿਬਾਨ | ੬੫੪/੨ | ੧੦੦੫੨੨੪ | |
| ੪੯ | ਸਟੇਟ ਬੈਂਕ ਆਫ ਪਟਿਆਲਾ ਖਾਤਾ ਨੰ. | | | |
| | ੬੫੦੨੨੧੬੭੦੭੫ | ੧੬੭੭/੪ | ੪੨੩੫੮੦੬੩ | ੧੮੮੯੩੫੮੯ |
| ੫੦ | ਸਟੇਸ਼ਨਰੀ ਦਫ਼ਤਰ | ੨੯੩/੧ | ੧੪੯੯੩੭ | |
| ੫੧ | ਸਫ਼ਰ ਖ਼ਰਚ ਮੁਲਾਜ਼ਮਾਂ | ੯੨੩/੨ | ੫੧੭੧੨੯ | |
| ੫੨ | ਸਬ-ਆਫਿਸ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ | | | |
| | ਸ੍ਰੀ ਅਨੰਦਪੁਰ ਸਾਹਿਬ | ੪੨੯/੧ | ੩੮੬੯੬੭ | |
| ੫੩ | ਸਬ-ਆਫਿਸ ਤਲਵੰਡੀ ਸਾਬੋ, ਬਠਿੰਡਾ | ੪੨੩/੧ | ੫੬੧੯੩੮ | |
| ੫੪ | ਸਮਾਨ ਗੁ:ਸ੍ਰੀ ਕਲਗੀਧਰ ਨਿਵਾਸ ਚੰਡੀਗੜ੍ਹ | ੨੨੭/੧ | ੧੧੬੪੬ | |
| ੫੫ | ਸਮਾਨ ਤੇ ਫਰਨੀਚਰ ਦਫ਼ਤਰ | ੩੦੧/੧ | ੨੧੭੧੯ | |
| ੫੬ | ਸਹਾਇਤਾ ਗਰੀਬ ਬੱਚਿਆਂ ਦੀ ਪੜ੍ਹਾਈ | ੧੦੫੪/੩ | ੧੫੨੩੮੦ | |
| ੫੭ | ਸਹਾਇਤਾ ਗੱਡੀਆਂ | ੮੬੮/੨ | ੧੩੮੩੭੦੦ | |
| ੫੮ | ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਮੈਮੋਰੀਅਲ ਟਰੱਸਟ | | | |

| | | | |
|---|---|---|---|
| ਫਤਹਿਗੜ੍ਹ ਸਾਹਿਬ | ੮੩੦/੨ | ੫੦੦੦੦੦੦ | ੨੦੦੦੦੦ |
| ੫੯ ਸੂਦ ਬੈਂਕਾਂ | ੧੭੪੫/੪ | | ੨੩੧੫੫੯ |
| | **ਜੋੜ:-** | **੧੨੧੯੮੬੪੬੧** | **੧੨੨੨੯੦੯੦੦** |
| | **ਹੱਥ ਦੀ ਬਾਕੀ:-** | **੫੯੫੫੨੬** | **੨੯੧੦੮੭** |
| | **ਕੁੱਲ ਜੋੜ:-** | **੧੨੨੫੮੧੯੮੭** | **੧੨੨੫੮੧੯੮੭** |

ਰਸੀਦ ਨੰਬਰ ੧੭੦੩ ਤੋਂ ੧੮੭੭ ਤਕ ਵਾਊਚਰ ਨੰਬਰ ੩੬੩੭ ਤੋਂ ੪੦੧੦ ਤਕ ਅਤੇ ਟੀ.ਵੀ. ਨੰਬਰ ੫੧੩ ਤੋਂ ੫੭੮ ਤਕ

**ਸਹੀ/-** **ਸਹੀ/-**

**ਚੀਫ਼ ਅਕਾਊਂਟੈਂਟ,** **ਮੀਤ ਸਕੱਤਰ,**

**ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

ੴ ਸ੍ਰੀ ਵਾਹਿਗੁਰੂ ਜੀ ਕੀ ਫ਼ਤਹ॥

# ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।
## ਚਿੱਠਾ ਆਮਦਨ/ਖ਼ਰਚ ਧਰਮ ਪ੍ਰਚਾਰ ਕਮੇਟੀ, ਮਹੀਨਾ ਜੂਨ ੨੦੨੦

| ਸੀ: ਨੰ: | ਨਾਮ ਖਾਤਾ | ਪੰਨਾ | ਨਾਮ | ਜਮ੍ਹਾਂ |
|---|---|---|---|---|
| ੧ | ਧਾਰਮਿਕ ਫੰਡ ੮੫ | ੭ | ੦ | ੨੩੦੯੩੫੯ |
| ੨ | ਧਾਰਮਿਕ ਫੰਡ ੮੭ | ੮੧ | ੦ | ੧੯੭੩੦੨੦ |
| ੩ | ਪ੍ਰਚਾਰ ਸਹਾਇਤਾ | ੧੦੫ | ੦ | ੬੫੬੫੦ |
| ੪ | ਸੂਦ ਬੈਂਕਾਂ | ੧੪੮ | ੦ | ੧੧੯੮੦੪੧੨ |
| ੫ | ਧਾਰਮਿਕ ਪ੍ਰੀਖਿਆ ਵਜੀਫੇ | ੧੬੧ | ੬੪੬੧੮੨ | ੦ |
| ੬ | ਪੱਤਰ ਵਿਹਾਰ ਕੋਰਸ ਤੇ ਖੋਜ ਕੇਂਦਰ | ੨੦੧ | ੨੩੮੩੩੬ | ੦ |
| ੭ | ਗੁਰਮਤਿ ਪ੍ਰਕਾਸ਼ (ਪੰਜਾਬੀ ਮਾਸਿਕ ਪੱਤਰ) | ੨੨੨ | ੯੭੨੭੪੦ | ੩੭੦੦ |
| ੮ | ਗੁਰਮਤਿ ਗਿਆਨ ਹਿੰਦੀ | ੨੫੭ | ੬੫੩੩੩ | ੪੬੦ |
| ੯ | ਧਰਮ ਤੇ ਅੰਮ੍ਰਿਤ ਪ੍ਰਚਾਰ | ੨੭੭ | ੪੦੭੪੯੩ | ੦ |
| ੧੦ | ਕਿਰਾ: ਦੁਕਾਨਾਂ ਤੇ ਫਲੈਟਸ, ਯੂ.ਪੀ. ਸਿੱਖ ਮਿਸ਼ਨ | ੩੧੨ | ੧੧੩੪੮੪ | ੩੫੮੫੭ |
| ੧੧ | ਜਾਇਦਾਦ ਯੂ.ਪੀ. ਸਿੱਖ ਮਿਸ਼ਨ ਹਾਪੜ | ੩੧੭ | ੦ | ੧੧੩੪੮੪ |
| ੧੨ | ਲਿਟਰੇਚਰ ਭੇਟਾ ਰਹਿਤ ਡਾਇਰੀਆਂ, ਕੈਲੰਡਰ, ਸੇਵਾਫਲ ਖਰੜੇ ਆਦਿ (ਛਪਾਈ ਤੇ ਖ੍ਰੀਦ) | ੩੧੯ | ੨੨੦੬੯੯ | ੦ |
| ੧੩ | ਤਨਖ਼ਾਹ ਸਟਾਫ ਦਫ਼ਤਰ | ੩੪੯ | ੪੧੧੫੮੧੪ | ੩੮੮੦੮ |
| ੧੪ | ਤਨਖ਼ਾਹ ਸਟਾਫ ਲਿਟਰੇਚਰ ਅਤੇ ਕਮਿਸ਼ਨ ਆਦਿ | ੩੫੭ | ੭੨੯੧੬੫ | ੦ |
| ੧੫ | ਤਨਖ਼ਾਹ ਤੇ ਸਫ਼ਰ ਖ਼ਰਚ ਅਲਾਊਂਸ ਡਰਾਈਵਰਜ਼ | ੩੬੩ | ੮੩੬੪੬੪ | ੦ |
| ੧੬ | ਤਨਖ਼ਾਹ ਧਾਰਮਿਕ ਟੀਚਰ | ੩੭੭ | ੧੦੬੮੫੭੪ | ੦ |
| ੧੭ | ਡਾਕ ਤੇ ਤਾਰ ਖ਼ਰਚ | ੩੮੩ | ੩੦੦੭ | ੦ |
| ੧੮ | ਫਿਲਮਾਂ ਰਾਹੀਂ ਪ੍ਰਚਾਰ (ਤਨਖ਼ਾਹ ਫਿਲਮ ਉਪਰੇ:,ਮੁੰਰ: ਤੇ ਸ:ਖ: ਆਦਿ) | ੩੯੫ | ੧੯੧੦੨੫ | ੦ |
| ੧੯ | ਖ਼ਰਚ ਗੱਡੀਆਂ (ਤੇਲ ਤੇ ਮੁਰੰਮਤਾਂ) | ੪੧੪ | ੨੯੮੮੪ | ੦ |
| ੨੦ | ਟੈਲੀਫੋਨ | ੪੫੬ | ੯੭੮੮ | ੦ |
| ੨੧ | ਮੁਰੰਮਤ ਕੰਪਿਊਟਰ ਅਤੇ ਪ੍ਰਿੰਟਰ ਆਦਿ | ੪੭੯ | ੧੯੭੦ | ੦ |
| ੨੨ | ਐਂਟਰਟੇਨਮੈਂਟ (ਆਉ ਭਗਤ) | ੫੦੧ | ੫੭੯੮ | ੦ |
| ੨੩ | ਸਫ਼ਰ ਖ਼ਰਚ ਮੁਲਾਜ਼ਮਾਂ | ੫੧੭ | ੬੧੨੦ | ੦ |
| ੨੪ | ਫੁਟਕਲ ਦਫ਼ਤਰ ਤੇ ਰੌਸ਼ਨੀ | ੫੩੭ | ੬੨੮੮ | ੦ |
| ੨੫ | ਬੀਮਾ ਗੱਡੀਆਂ ਤੇ ਕੈਸ਼ | ੫੪੮ | ੧੧੦੮੩੭ | ੦ |
| ੨੬ | ਬੀਮਾ ਪੇਸ਼ਗੀ ਮੁਲਾਜ਼ਮਾਂ ਮੈਡੀਕਲੇਮ | ੫੬੩ | ੦ | ੫੩੪੪ |
| ੨੭ | ਸ਼ਤਾਬਦੀਆਂ ਸਮਾਰੋਹ | ੫੭੯ | ੧੩੯੪੬੬ | ੦ |
| ੨੮ | ਵਿਰਾਸਤੀ ਹੈਰੀਟੇਜ ਕਵਿਜ਼ ਮੁਕਾਬਲੇ | ੬੭੭ | ੧੨੯੮੦੦੦੦ | ੦ |
| ੨੯ | ਸ਼ਹੀਦ ਸਿੱਖ ਮਿਸ਼ਨਰੀ ਕਾਲਜ ਅੰਮ੍ਰਿਤਸਰ ਅਤੇ | | | |

| | | | | |
|---|---|---|---|---|
| | ਸੰਤ ਫਤਹਿ ਸਿੰਘ ਸੰਤ ਚੰਨਣ ਸਿੰਘ ਬੁੱਢਾ ਜੋਹੜ | ੬੮੨ | ੭੫੪੪੦੭ | ੩੩੦੬੫ |
| ੩੦ | ਗਿਆਨੀ ਸੋਹਣ ਸਿੰਘ ਸੀਤਲ ਢਾਡੀ ਕਾਲਜ਼, ਗੁਰੂ ਕੀ ਵਡਾਲੀ | ੬੯੭ | ੧੬੨੩੩੭ | ੦ |
| ੩੧ | ਗੁਰੂ ਕਾਸ਼ੀ ਗੁ: ਇੰਸ: ਤਲਵੰਡੀ ਸਾਬੋ ਕੀ (ਬਠਿੰਡਾ) | ੭੦੮ | ੪੭੧੬੦੬ | ੨੨੯੫੫ |
| ੩੨ | ਭਾਈ ਗੁਰਦਾਸ ਵਿਦਿਆਲਾ ਜੁਬਲੀ ਧਰਮਸ਼ਾਲਾ ਫਿਰੋਜ਼ਪੁਰ | ੭੨੨ | ੧੪੫੬੪੨ | ੬੭੬੩ |
| ੩੩ | ਗੁਰਮਤਿ ਸੰਗੀਤ ਅਕੈਡਮੀ (ਸ੍ਰੀ ਅਨੰਦਪੁਰ ਸਾਹਿਬ) | ੭੩੩ | ੧੬੧੪੪੬ | ੦ |
| ੩੪ | ਸਬ-ਆਫਿਸ (ਸ੍ਰੀ ਅਨੰਦਪੁਰ ਸਾਹਿਬ) | ੭੪੫ | ੮੧੫੦ | ੦ |
| ੩੫ | ਸਬ-ਆਫਿਸ ਤਲਵੰਡੀ ਸਾਬੋ ਕੀ ਬਠਿੰਡਾ | ੭੫੧ | ੨੩੧੨ | ੦ |
| ੩੬ | ਗੁਰ:ਸੰਗੀਤ ਵਿਦਿਆਲੇ:(ਬਾਦੀਆ, ਮੁਕਤਸਰ ਸਾਹਿਬ, ਭੂਰਾ ਕੋਹਨਾ, ਕਾਲਾਮਾਲਾ ਸੰਗਰੂਰ ) ਤਨ:,ਸ:ਖ: ਤੇ ਫੁਟ:ਆਦਿ | ੭੫੮ | ੪੦੩੩੭੯ | ੨੫੨੭ |
| ੩੭ | ਗੁਰਮਤਿ ਕਾਲਜ (ਸੁਲਤਾਨਪੁਰ ਲੋਧੀ, ਬਾਬਾ ਦੀਪ ਸਿੰਘ ਬਰਨਾਲਾ ਤੇ ਡੇਰਾ ਬਾਬਾ ਨਾਨਕ, ਭਾਈ ਗੁਰਦਾਸ ਵਿਦਿ:ਆਲਮਗੀਰ) ਤਨਖ਼ਾਹਾਂ, ਸਫ਼ਰ ਖ਼ਰਚ ਤੇ ਫੁਟਕਲ ਆਦਿ | ੭੭੮ | ੫੫੪੨੬੯ | ੪੫੨੭ |
| ੩੮ | ਬੇਬੇ ਨਾਨਕੀ ਗੁਰਮਤਿ ਸੰਗੀਤ ਅਕੈਡਮੀ ਸ੍ਰੀ ਅੰਮ੍ਰਿਤਸਰ | ੮੦੩ | ੯੬੩੫੦ | ੦ |
| ੩੯ | ਜਥੇ:ਗੁਰਚਰਨ ਸਿੰਘ ਟੌਹੜਾ ਇੰਸੀ: ਆਫ ਐਡਵਾਂਸ ਸਿੱਖ ਸਟੱਡੀਜ, (ਤਨਖ਼ਾਹਾਂ, ਆਨਰੇਰੀਅਮ ਤੇ ਫੁਟਕਲ ਆਦਿ) | ੮੧੧ | ੬੧੬੨੪੦ | ੦ |
| ੪੦ | ਤਨਖ਼ਾਹ ਭਾਈ ਨਗਾਹੀਆ ਜੀ ਪਬ:ਸਕੂਲ ਫਾਰ ਡੈਫ ਆਲਮਗੀਰ ਲੁਧਿਆਣਾ | ੮੩੩ | ੧੦੧੪੩੯ | ੦ |
| ੪੧ | ਤਨਖ਼ਾਹ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੪੪ | ੬੯੭੪੨੫੧ | ੩੦੦੦੦ |
| ੪੨ | ਸਫ਼ਰ ਖ਼ਰਚ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਾਹਿਬਾਨ ਪੰਜਾਬ ਪ੍ਰਚਾਰ | ੮੫੬ | ੬੬੧੭੧੭ | ੪੫੧੬੪੬ |
| ੪੩ | ਦੀਵਾਨ ਮੇਲੇ ਤੇ ਕੈਂਪਸ ਪੰਜਾਬ ਪ੍ਰਚਾਰ, ਨਸ਼ਾ ਮੁਕਤੀ ਮੁਹਿੰਮ ਅਤੇ ਗੁਰਮਤਿ ਦਸਤਾਰ ਸਮਾਗਮ | ੮੭੬ | ੨੧੭੪੩੩ | ੦ |
| ੪੪ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ ਹਰਿਆਣਾ ਸਿੱਖ ਮਿਸ਼ਨ, ਕੁਰੂਕਸ਼ੇਤਰ | ੯੧੫ | ੫੮੮੭੦੪ | ੩੬੧੭੩ |
| ੪੫ | ਫੁਟਕਲ ਦਫ਼ਤਰ ਹਰਿਆਣਾ ਸਿੱਖ ਮਿਸ਼ਨ | ੯੨੭ | ੧੩੦੫੦ | ੦ |
| ੪੬ | ਦੀਵਾਨ, ਮੇਲੇ, ਕੈਂਪਸ ਤੇ ਫਿਲਮਾਂ ਰਾਹੀਂ ਪ੍ਰਚਾਰ ਹਰਿਆਣਾ ਸਿੱਖ ਮਿਸ਼ਨ | ੯੩੯ | ੩੦੬੦੨ | ੦ |
| ੪੭ | ਗੁਰ:ਵਿਦਿਆਲਾ ਸ਼ੇਖੁਪੁਰਾ ਮੰਚੂਰੀ, ਕਰਨਾਲ ਤਨ:,ਵਜੀ:, ਸ:ਖਰਚ ਤੇ ਫੁਟ: | ੯੫੩ | ੭੯੩੪੫ | ੦ |
| ੪੮ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਹਿਮਾਚਲ ਪ੍ਰਦੇਸ਼ ਸਿੱਖ ਮਿਸ਼ਨ (ਗੁ: ਪਲਾਹ ਸਾਹਿਬ, (ਊਨਾ) | ੯੬੩ | ੧੬੮੭੪੭ | ੨੧੬੭੮ |
| ੪੯ | ਤਨਖ਼ਾਹ ਤੇ ਸਫ਼ਰ ਖ਼ਰਚ ਸਟਾਫ਼ (ਰੌਸ਼ਨੀ, ਬਿੱਲ ਅਤੇ ਫੁਟਕਲ ਆਦਿ) ਰਾਜਿਸਥਾਨ ਸਿੱਖ ਮਿਸ਼ਨ (ਬੁਢਾ ਜੌਹੜ) | ੯੭੩ | ੯੮੬੪੮ | ੧੦੬੯੨ |
| ੫੦ | ਤਨ:ਸਫ਼ਰ ਖ਼ਰਚ ਸਟਾਫ਼ ਯੂ.ਪੀ.,ਦਿੱਲੀ ਅਤੇ ਮੱਧ ਪ੍ਰਦੇਸ਼ ਮਿਸ਼ਨ | ੧੦੦੧ | ੧੬੯੪੧੩੭ | ੫੦੯੨੬ |
| ੫੧ | ਦੀਵਾਨ, ਮੇਲੇ, ਕੈਂਪਸ, ਫਿਲਮਾਂ ਰਾਹੀਂ ਪ੍ਰਚਾਰ ਅਤੇ | | | |

